ਅੱਸੂ (ਨਾਨਕਸ਼ਾਹੀ ਸੰਮਤ ੫੫੬)
ਸਤੰਬਰ 2024

2/- ਰੁਪਏ
RNI No. 88/57, Vol. 68, Issue 9, September 2024

ਮਾਸਿਕ

# ਗੁਰਦੁਆਰਾ ਗਜ਼ਟ



ਗੁਰਦੁਆਰਾ ਕੰਧ ਸਾਹਿਬ, ਬਟਾਲਾ





ਤਖ਼ਤ ਸੱਚਖੰਡ ਸ੍ਰੀ ਹਜ਼ੂਰ ਸਾਹਿਬ ਤੋਂ ਬੀਤੇ ਦਿਨੀਂ ਪੰਜ ਤਖ਼ਤਾਂ ਦੇ ਦਰਸ਼ਨਾਂ ਲਈ ਨਗਰ ਕੀਰਤਨ ਦੇ ਰੂਪ ਵਿਚ ਚੱਲੀ ਵਿਸ਼ੇਸ਼ ਰੇਲ ਯਾਤਰਾ ਦਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਖ਼ਾਲਸਈ ਜਾਹੋ-ਜਲਾਲ ਨਾਲ ਵਾਪਸ ਤਖ਼ਤ ਸ੍ਰੀ ਹਜ਼ੂਰ ਸਾਹਿਬ ਲਈ ਰਵਾਨਾ ਹੋਣ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ 96ਵੇਂ ਕਰੋੜੀ, ਸ਼੍ਰੋਮਣੀ ਕਮੇਟੀ ਮੈਂਬਰਾਨ, ਅਧਿਕਾਰੀ, ਪ੍ਰਮੁੱਖ ਸ਼ਖ਼ਸੀਅਤਾਂ ਅਤੇ ਸੰਗਤਾਂ ਦਾ ਇਕੱਠ। (4 ਸਤੰਬਰ)

 ੧ੴ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਅੱਸੂ | : | ਨਾਨਕਸ਼ਾਹੀ ਸੰਮਤ ੫੫੬ |
| ਅੰਕ 09 | : | ਜਿਲਦ 68 |
| ਸਤੰਬਰ | : | 2024 |

| | | |
|---|---|---|
| ਸੰਪਾਦਕ | : | ਪ੍ਰਤਾਪ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

**ਚੰਦਾ**

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |



**Website : www.sgpc.net**
**E-mail : gurdwaragazette@gmail.com**
**info@sgpc.net**
**Phone : 0183-255 3956-60, Ext. 254**





## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਅੱਸੂ

* ਕਿਵਾੜ ਖੁੱਲ੍ਹਣ ਦਾ ਸਮਾਂ — ੨-੪੫ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੨-੪੫ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੩-੪੫ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੪-੪੫ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੧੫ ਵਜੇ ਸਵੇਰੇ
* ਪਹਿਲੀ ਅਰਦਾਸ — ੫-੪੫ ਵਜੇ ਸਵੇਰੇ
* ਸ੍ਰੀ ਆਸਾ ਜੀ ਦੀ ਵਾਰ ਦੀ ਸਮਾਪਤੀ — ੬-੪੫ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੬-੪੫ ਤੋਂ ੭-੦੦ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੪੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੧੦-੦੦ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੧੫ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਸਤੰਬਰ ਤੋਂ 15 ਅਕਤੂਬਰ ਤਕ ਦੇ ਇਤਿਹਾਸਕ ਦਿਹਾੜੇ

੧੬ ਸਤੰਬਰ (ੳ) ਗੁਰਿਆਈ ਦਿਵਸ ਸ੍ਰੀ ਗੁਰੂ ਰਾਮਦਾਸ ਜੀ। (ਭਾਦੋਂ ਸੁਦੀ ੧੩)

(ਅ) ਸ. ਅਜੀਤ ਸਿੰਘ ਤੇ ਸ. ਲਹਿਣਾ ਸਿੰਘ ਸੰਧਾਵਾਲੀਆ ਦਾ ਕਤਲ ਕੀਤਾ ਗਿਆ। (੧੬-੯-੧੮੪੩)

(ੲ) ਖਾਲਸਾ ਕਾਲਜ ਅੰਮ੍ਰਿਤਸਰ ਦੇ ਵਿਦਿਆਰਥੀਆਂ ਵੱਲੋਂ ਚੰਦੋ ਕਲਾਂ (ਹਰਿਆਣਾ) ਵਿਖੇ ਪੁਲਿਸ ਵੱਲੋਂ ਕੀਤੀ ਵਧੀਕੀ ਦੇ ਵਿਰੁੱਧ ਰੋਸ ਮਾਰਚ ਕਰਨ 'ਤੇ ਪੁਲਿਸ ਨੇ ਕਾਲਜ ਦੇ ਅੰਦਰ ਦਾਖ਼ਲ ਹੋ ਕੇ ਵਿਦਿਆਰਥੀਆਂ 'ਤੇ ਹਮਲਾ ਕੀਤਾ ਜਿਸ ਕਾਰਨ ਕਈ ਵਿਦਿਆਰਥੀ ਫੱਟੜ ਹੋ ਗਏ ਤੇ ਕੁਝ ਪੁਲਿਸ ਨੇ ਗ੍ਰਿਫ਼ਤਾਰ ਕਰ ਲਏ। (੧੬-੯-੧੯੮੧)

੧੮ ਸਤੰਬਰ (ੳ) ਜੋਤੀ ਜੋਤਿ ਦਿਵਸ ਸ੍ਰੀ ਗੁਰੂ ਅਮਰਦਾਸ ਜੀ। (ਜੋੜ ਮੇਲਾ ਗੋਇੰਦਵਾਲ ਸਾਹਿਬ) (ਭਾਦੋਂ ਸੁਦੀ ੧੫)

(ਅ) ਪਾਉਂਟਾ ਸਾਹਿਬ ਤੋਂ ੭-੮ ਮੀਲ ਦੀ ਦੂਰੀ 'ਤੇ ਭੰਗਾਣੀ ਦੇ ਸਥਾਨ 'ਤੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਪਹਾੜੀ ਰਾਜੇ ਫਤਹਿ ਸ਼ਾਹ ਨਾਲ ਪਹਿਲੀ ਜੰਗ ਹੋਈ। ਇਸ ਯੁੱਧ ਵਿਚ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੀ ਸਪੁੱਤਰੀ ਬੀਬੀ ਵੀਰੋ ਜੀ ਦੇ ਸਪੁੱਤਰ ਭਾਈ ਸੰਗੋਸ਼ਾਹ ਜੀ ਤੇ ਭਾਈ ਜੀਤ ਮੱਲ, ਭਾਈ ਮਨੀ ਸਿੰਘ ਜੀ ਦੇ ਭਰਾ ਭਾਈ ਹਰੀ ਦਾਸ, ਭਾਈ ਖੇਮਾ ਚੰਦਨੀਆ ਦੇ ਸਪੁੱਤਰ ਭਾਈ ਊਦਾ ਆਦਿ ਨੇ ਬੜੀ ਬੀਰਤਾ ਨਾਲ ਲੜਾਈ ਲੜੀ ਤੇ ਸ਼ਹੀਦੀ ਪ੍ਰਾਪਤ ਕੀਤੀ। (੧੮-੯-੧੬੮੮)

(ੲ) ਸਿੱਖ ਰਾਜ ਦੇ ਆਖਰੀ ਰਾਜੇ ਸ. ਦਲੀਪ ਸਿੰਘ ਨੂੰ ਰਾਜ ਤਿਲਕ ਲਾਇਆ ਗਿਆ। (੧੮-੯-੧੮੪੩)

੨੦ ਸਤੰਬਰ (ੳ) ਗੁਰਦੁਆਰਾ ਸਾਹਿਬਾਨ ਵਿਖੇ ਪੁਲਿਸ ਦਾਖ਼ਲੇ ਦੇ ਰੋਸ ਵਜੋਂ ਅਕਾਲੀ ਪਾਰਟੀ ਦੇ ਵਿਧਾਇਕਾਂ ਨੇ ਪੰਜਾਬ ਅਸੈਂਬਲੀ 'ਚੋਂ ਵਾਕ ਆਊਟ ਕੀਤਾ। (੨੦-੯-੧੯੬੧)

(ਅ) ਭਾਈ ਘਨੱਈਆ ਜੀ ਮਾਨਵ ਸੇਵਾ ਦਿਵਸ। (੫ ਅੱਸੂ)

੨੧ ਸਤੰਬਰ (ੳ) ਜੋੜ ਮੇਲਾ ਬਾਬਾ ਬੁੱਢਾ ਜੀ (ਰਮਦਾਸ)। (ਅੱਸੂ ਵਦੀ ੪)

(ਅ) ਇਕ ਮਾਸੂਮ ਸਿੱਖ ਬੱਚੇ ਕਾਕਾ ਇੰਦਰਜੀਤ ਸਿੰਘ ਨੂੰ 'ਪੰਜਾਬੀ ਸੂਬੇ' ਦੇ ਨਾਅਰੇ ਲਗਾਉਣ 'ਤੇ ਕਰਨਾਲ ਵਿਚ ਪੁਲਿਸ ਨੇ ਜਾਨੋਂ ਮਾਰ ਦਿੱਤਾ ਤੇ ਉਸ ਦੀ ਲਾਸ਼ ਇਕ ਖੂਹ ਵਿਚ ਸੁੱਟ ਦਿੱਤੀ। (੨੧-੯-੧੯੬੦)

੨੨ ਸਤੰਬਰ ਗੁਰਿਆਈ ਦਿਵਸ ਸ੍ਰੀ ਗੁਰੂ ਅੰਗਦ ਦੇਵ ਜੀ। (ਅੱਸੂ ਵਦੀ ੫)

੨੩ ਸਤੰਬਰ ਪੰਜਾਬ ਸਬੰਧੀ ਅਤੇ ਹੋਰ ਮਸਲੇ ਵਿਚਾਰਨ ਲਈ ਭਾਰਤ ਸਰਕਾਰ ਨੇ ਇੰਦਰਾ ਗਾਂਧੀ, ਮਹਾਂਬੀਰ ਤਿਆਗੀ ਅਤੇ ਵਾਈ. ਬੀ. ਚਵਾਨ 'ਤੇ ਅਧਾਰਤ ਇਕ ਤਿੰਨ ਮੈਂਬਰੀ ਕੈਬਨਿਟ ਕਮੇਟੀ ਗਠਿਤ ਕੀਤੀ। (੨੩-੯-੧੯੬੫)

੨੪ ਸਤੰਬਰ ਸਿੰਘ ਸਭਾ ਲਹਿਰ ਦੇ ਮੋਢੀ, ਮਹਾਨ ਸਿੱਖ ਮਿਸ਼ਨਰੀ ਤੇ ਪ੍ਰਸਿੱਧ ਵਿਦਵਾਨ ਪ੍ਰੋਫੈਸਰ ਗੁਰਮੁਖ ਸਿੰਘ ਚਲਾਣਾ ਕਰ ਗਏ। (੨੪-੯-੧੮੯੮)

੨੫ ਸਤੰਬਰ (ੳ) ਭਾਰਤ ਸਰਕਾਰ ਨੇ ਕਿਰਪਾਨ ਪਹਿਨਣ 'ਤੇ ਲਾਈ ਪਾਬੰਦੀ ਵਾਪਸ ਲਈ। (੨੫-੯-੧੯੩੫)

(ਅ) ਚੰਡੀਗੜ੍ਹ ਵਿਖੇ ਇਕ ਸਰਬ ਪਾਰਟੀ ਕਾਨਫਰੰਸ ਹੋਈ ਜਿਸ ਵਿਚ ਚੰਡੀਗੜ੍ਹ ਪੰਜਾਬ ਨੂੰ ਦੇਣ ਦੀ ਮੰਗ ਕੀਤੀ। (੨੫-੯-੧੯੬੯)

੨੭ ਸਤੰਬਰ ਜੋਤੀ ਜੋਤਿ ਦਿਵਸ ਸ੍ਰੀ ਗੁਰੂ ਨਾਨਕ ਦੇਵ ਜੀ। (ਅੱਸੂ ਵਦੀ ੧੦)

੨੮ ਸਤੰਬਰ ਸ਼੍ਰੋਮਣੀ ਅਕਾਲੀ ਦਲ ਨੇ ਮਹਾਤਮਾ ਗਾਂਧੀ ਵੱਲੋਂ 'ਸਿੱਖ ਕਿਰਪਾਨ' ਸਬੰਧੀ ਆਖੇ ਲਫਜ਼ਾਂ ਦੀ ਨਿੰਦਾ ਕੀਤੀ। (੨੮-੯-੧੯੪੦)

੨੯ ਸਤੰਬਰ (ੳ) ਬਜਬਜ ਘਾਟ (ਕਲਕੱਤਾ) ਵਿਖੇ ਪੁਲਿਸ/ਫ਼ੌਜ ਦੀ ਫਾਇਰਿੰਗ ਨਾਲ ਕਾਮਾਗਾਟਾਮਾਰੂ ਜਹਾਜ਼ ਦੇ ਕਈ ਸਿੱਖ ਯਾਤਰੂ ਮਾਰੇ ਗਏ। (੨੯-੯-੧੯੧੪)

(ਅ) ਸਾਕਾ ਨੀਲਾ ਤਾਰਾ ਤੋਂ ਬਾਅਦ ਭਾਰਤੀ ਫ਼ੌਜ ਸ੍ਰੀ ਦਰਬਾਰ ਸਾਹਿਬ ਸਮੂਹ 'ਚੋਂ ਬਾਹਰ ਨਿਕਲੀ। (੨੯-੯-੧੯੮੪)

੩੦ ਸਤੰਬਰ (ੳ) ਭਾਰਤ ਸਰਕਾਰ ਨੇ ਭਾਰਤ ਦੀਆਂ ਅੰਦਰੂਨੀ ਹਵਾਈ ਉਡਾਨਾਂ ਵਿਚ ਵੀ 'ਕਿਰਪਾਨ' 'ਤੇ ਪਾਬੰਦੀ ਲਗਾ ਦਿੱਤੀ। (੩੦-੯-੧੯੮੧)

(ਅ) ਸ਼੍ਰੋਮਣੀ ਅਕਾਲੀ ਦਲ ਦੇ ਲੀਡਰਾਂ ਦੀ ਗ੍ਰਹਿ ਮੰਤਰੀ ਲਾਲ ਬਹਾਦਰ ਸ਼ਾਸਤਰੀ ਨਾਲ ਪੰਜਾਬੀ ਸੂਬੇ ਸਬੰਧੀ ਅਹਿਮ ਗੱਲਬਾਤ ਹੋਈ। (੩੦-੯-੧੯੬੧)

੧ ਅਕਤੂਬਰ (ੳ) ਸਿੰਘ ਸਭਾ ਲਹਿਰ ਦਾ ਸਥਾਪਨਾ ਦਿਵਸ। (੧ ਅਕਤੂਬਰ, ੧੮੭੩)

(ਅ) ਪੰਜਾਬੀ ਸੂਬੇ ਦੇ ਮਸਲੇ 'ਤੇ ਇਕ ਹਾਈ ਪਾਵਰ ਕਮਿਸ਼ਨ ਬਣਾਉਣ 'ਤੇ ਮਾਸਟਰ ਤਾਰਾ ਸਿੰਘ ਨੇ ਆਪਣੀ ਭੁੱਖ ਹੜਤਾਲ ਤੋੜ ਦਿੱਤੀ। (੧-੧੦-੧੯੬੧)

੩ ਅਕਤੂਬਰ ਸਿੱਖਾਂ ਨੇ ਬਾਬਾ ਬੰਦਾ ਸਿੰਘ ਬਹਾਦਰ ਦੀ ਅਗਵਾਈ ਵਿਚ ਰਾਹੋਂ 'ਤੇ ਕਬਜ਼ਾ ਕੀਤਾ। (੩-੧੦-੧੭੧੦)

੫ ਅਕਤੂਬਰ (ੳ) ਬਾਬਾ ਬੰਦਾ ਸਿੰਘ ਬਹਾਦਰ ਨੰਦੇੜ ਤੋਂ ਪੰਜਾਬ ਵੱਲ ਰਵਾਨਾ ਹੋਏ। (੫-੧੦-੧੭੦੮)

(ਅ) ਸਿੱਖਾਂ ਨੇ ਗੁ: ਬਾਬੇ ਦੀ ਬੇਰ, ਸਿਆਲਕੋਟ (ਪਾਕਿਸਤਾਨ) ਦਾ ਪ੍ਰਬੰਧ ਮਹੰਤ ਪਾਸੋਂ ਆਪਣੇ ਅਧੀਨ ਲਿਆ। (੫-੧੦-੧੯੨੦)

੭ ਅਕਤੂਬਰ ਜੋੜ ਮੇਲਾ ਬੀੜ ਬਾਬਾ ਬੁੱਢਾ ਜੀ, ਠੱਠਾ, ਤਰਨ ਤਾਰਨ। (੨੧-੨੨ ਅੱਸੂ)

੮ ਅਕਤੂਬਰ ਮਹਾਰਾਜਾ ਰਣਜੀਤ ਸਿੰਘ ਦੇ ਦੇਹਾਂਤ ਤੋਂ ਬਾਅਦ ਡੋਗਰਿਆਂ ਦੀ ਕਮੀਨੀ ਚਾਲ ਨਾਲ ਮਹਾਰਾਜਾ ਖੜਕ ਸਿੰਘ ਦੇ ਨਜ਼ਦੀਕੀ ਸਾਥੀ ਚੇਤ ਸਿੰਘ ਨੂੰ ਧਿਆਨ ਸਿੰਘ ਡੋਗਰੇ ਨੇ ਮਹਾਰਾਜਾ ਖੜਕ ਸਿੰਘ ਦੇ ਸਾਹਮਣੇ ਕਤਲ ਕੀਤਾ। (੮-੧੦-੧੮੩੯)

੯ ਅਕਤੂਬਰ (ੳ) ਜਨਮ ਭਾਈ ਤਾਰੂ ਸਿੰਘ ਜੀ। (੨੪ ਅੱਸੂ)

(ਅ) ਸ਼ਹੀਦੀ ਦਿਹਾੜਾ ਭਾਈ ਸੁਖਦੇਵ ਸਿੰਘ ਸੁੱਖਾ ਅਤੇ ਭਾਈ ਹਰਜਿੰਦਰ ਸਿੰਘ ਜਿੰਦਾ। (੯-੧੦-੧੯੯੨)

੧੨ ਅਕਤੂਬਰ (ੳ) ਦਰਬਾਰ ਖ਼ਾਲਸਾ (ਦੁਸਹਿਰਾ) (੨੭ ਅੱਸੂ)

(ਅ) ਜਥੇਦਾਰ ਤੇਜਾ ਸਿੰਘ 'ਭੁੱਚਰ' ਦੀ ਜਥੇਦਾਰੀ ਹੇਠ ੨੫ ਸਿੰਘਾਂ ਦੇ ਜਥੇ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਜੀ ਦੀ ਪਹਿਲੀ ਸੇਵਾ ਸੰਭਾਲੀ। (੧੨-੧੦-੧੯੨੦)

**ਗੁਰਬਾਣੀ ਵਿਚਾਰ:**

# ਅਸੁਨਿ ਪ੍ਰੇਮ ਉਮਾਹੜਾ...

ਅਸੁਨਿ ਪ੍ਰੇਮ ਉਮਾਹੜਾ ਕਿਉ ਮਿਲੀਐ ਹਰਿ ਜਾਇ॥
ਮਨਿ ਤਨਿ ਪਿਆਸ ਦਰਸਨ ਘਣੀ ਕੋਈ ਆਣਿ ਮਿਲਾਵੈ ਮਾਇ॥
ਸੰਤ ਸਹਾਈ ਪ੍ਰੇਮ ਕੇ ਹਉ ਤਿਨ ਕੈ ਲਾਗਾ ਪਾਇ॥
ਵਿਣੁ ਪ੍ਰਭ ਕਿਉ ਸੁਖੁ ਪਾਈਐ ਦੂਜੀ ਨਾਹੀ ਜਾਇ॥
ਜਿੰਨ੍ਹੀ ਚਾਖਿਆ ਪ੍ਰੇਮ ਰਸੁ ਸੇ ਤ੍ਰਿਪਤਿ ਰਹੇ ਆਘਾਇ॥
ਆਪੁ ਤਿਆਗਿ ਬਿਨਤੀ ਕਰਹਿ ਲੇਹੁ ਪ੍ਰਭੂ ਲੜਿ ਲਾਇ॥
ਜੋ ਹਰਿ ਕੰਤਿ ਮਿਲਾਈਆ ਸਿ ਵਿਛੁੜਿ ਕਤਹਿ ਨ ਜਾਇ॥
ਪ੍ਰਭ ਵਿਣੁ ਦੂਜਾ ਕੋ ਨਹੀ ਨਾਨਕ ਹਰਿ ਸਰਣਾਇ॥
ਅਸੂ ਸੁਖੀ ਵਸੰਦੀਆ ਜਿਨਾ ਮਇਆ ਹਰਿ ਰਾਇ॥੮॥

ਹੇ ਮਾਂ! (ਭਾਦਰੋਂ ਦੇ ਘੁੰਮੇ ਤੇ ਤ੍ਰਾਟਕੇ ਲੰਘਣ ਪਿੱਛੋਂ) ਅੱਸੂ (ਦੀ ਮਿੱਠੀ ਮਿੱਠੀ ਰੁੱਤ) ਵਿਚ (ਮੇਰੇ ਅੰਦਰ ਪ੍ਰਭੂ-ਪਤੀ ਦੇ) ਪਿਆਰ ਦਾ ਉਛਾਲਾ ਆ ਰਿਹਾ ਹੈ (ਮਨ ਤੜਫਦਾ ਹੈ ਕਿ) ਕਿਸੇ ਨਾ ਕਿਸੇ ਤਰ੍ਹਾਂ ਚੱਲ ਕੇ ਪ੍ਰਭੂ-ਪਤੀ ਨੂੰ ਮਿਲਾਂ। ਮੇਰੇ ਮਨ ਵਿਚ ਮੇਰੇ ਤਨ ਵਿਚ ਪ੍ਰਭੂ ਦੇ ਦਰਸ਼ਨ ਦੀ ਬੜੀ ਪਿਆਸ ਲੱਗੀ ਹੋਈ ਹੈ (ਚਿੱਤ ਲੋਚਦਾ ਹੈ ਕਿ) ਕੋਈ (ਉਸ ਪਤੀ ਨੂੰ) ਲਿਆ ਕੇ ਮੇਲ ਕਰਾ ਦੇਵੇ। (ਇਹ ਸੁਣ ਕੇ ਕਿ) ਸੰਤ ਜਨ ਪ੍ਰੇਮ ਵਧਾਣ ਵਿਚ ਸਹੈਤਾ ਕਰਿਆ ਕਰਦੇ ਹਨ, ਮੈਂ ਉਹਨਾਂ ਦੀ ਚਰਨੀਂ ਲੱਗੀ ਹਾਂ। (ਹੇ ਮਾਂ!) ਪ੍ਰਭੂ ਤੋਂ ਬਿਨਾ ਸੁਖ ਆਨੰਦ ਨਹੀਂ ਮਿਲ ਸਕਦਾ (ਕਿਉਂਕਿ ਸੁਖ-ਆਨੰਦ ਦੀ) ਹੋਰ ਕੋਈ ਥਾਂ ਹੀ ਨਹੀਂ।

ਜਿਨ੍ਹਾਂ (ਵਡ-ਭਾਗੀਆਂ) ਨੇ ਪ੍ਰਭੂ-ਪਿਆਰ ਦਾ ਸੁਆਦ (ਇਕ ਵਾਰੀ) ਚੱਖ ਲਿਆ ਹੈ (ਉਹਨਾਂ ਨੂੰ ਮਾਇਆ ਦੇ ਸੁਆਦ ਭੁੱਲ ਜਾਂਦੇ ਹਨ, ਮਾਇਆ ਵੱਲੋਂ) ਉਹ ਰੱਜ ਜਾਂਦੇ ਹਨ, ਆਪਾ ਭਾਵ ਛੱਡ ਕੇ ਉਹ ਸਦਾ ਅਰਦਾਸਾਂ ਕਰਦੇ ਰਹਿੰਦੇ ਹਨ—ਹੇ ਪ੍ਰਭੂ! ਸਾਨੂੰ ਆਪਣੇ ਲੜ ਲਾਈ ਰੱਖ।

ਜਿਸ ਜੀਵ-ਇਸਤ੍ਰੀ ਨੂੰ ਪ੍ਰਭੂ ਖਸਮ ਨੇ ਆਪਣੇ ਨਾਲ ਮਿਲਾ ਲਿਆ ਹੈ, ਉਹ (ਉਸ ਮਿਲਾਪ ਵਿਚੋਂ) ਵਿੱਛੜ ਕੇ ਹੋਰ ਕਿਸੇ ਥਾਂ ਨਹੀਂ ਜਾਂਦੀ, (ਕਿਉਂਕਿ) ਹੇ ਨਾਨਕ (ਉਸ ਨੂੰ ਨਿਸਚਾ ਆ ਜਾਂਦਾ ਹੈ ਕਿ ਸਦੀਵੀ ਸੁਖ ਵਾਸਤੇ) ਪ੍ਰਭੂ ਦੀ ਸਰਨ ਤੋਂ ਬਿਨਾ ਹੋਰ ਕੋਈ ਥਾਂ ਨਹੀਂ ਹੈ ਉਹ ਸਦਾ ਪ੍ਰਭੂ ਦੀ ਸਰਨ ਪਈ ਰਹਿੰਦੀ ਹੈ।

ਅੱਸੂ (ਦੀ ਮਿੱਠੀ ਮਿੱਠੀ ਰੁੱਤ) ਵਿਚ ਉਹ ਜੀਵ-ਇਸਤ੍ਰੀਆਂ ਸੁਖ ਵਿਚ ਵੱਸਦੀਆਂ ਹਨ, ਜਿਨ੍ਹਾਂ ਉੱਤੇ ਪਰਮਾਤਮਾ ਦੀ ਕਿਰਪਾ ਹੁੰਦੀ ਹੈ।੮।

***ਸੰਪਾਦਕੀ...***

# ਭਲੇ ਅਮਰਦਾਸ ਗੁਣ ਤੇਰੇ...

ਸਤੰਬਰ ਮਹੀਨੇ ਵਿਚ ਸ੍ਰੀ ਰਾਮਦਾਸ ਜੀ ਦਾ ੪੫੦ ਸਾਲਾ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦਾ ਜੋਤੀ-ਜੋਤਿ ਦਿਵਸ ਸ਼੍ਰ:ਗੁ:ਪ੍ਰ:ਕਮੇਟੀ ਵੱਲੋਂ ਗੁਰੂ ਨਾਨਕ ਨਾਮ ਲੇਵਾ ਸਿੱਖ ਸੰਗਤ ਦੇ ਸਹਿਯੋਗ ਨਾਲ ਬੜੀ ਸ਼ਰਧਾ ਤੇ ਸਤਿਕਾਰ ਸਹਿਤ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਮਨਾਇਆ ਜਾ ਰਿਹਾ ਹੈ। ਇਸ ਸੰਬੰਧੀ ਜਿੱਥੇ ਮਹਾਨ ਗੁਰਮਤਿ ਸਮਾਗਮ, ਨਗਰ-ਕੀਰਤਨ, ਰਾਗੀ-ਢਾਡੀ ਦਰਬਾਰ ਤੇ ਸੈਮੀਨਾਰ ਕਰਵਾਏ ਜਾ ਰਹੇ ਹਨ, ਉੱਥੇ ਵੱਡੀ ਪੱਧਰ 'ਤੇ ਗੁਰਮਤਿ ਸਾਹਿਤ ਵੀ ਪ੍ਰਕਾਸ਼ਿਤ ਕਰਕੇ ਵੰਡਿਆ ਜਾ ਰਿਹਾ ਹੈ। ਬੱਚਿਆਂ ਨੂੰ ਗੁਰੂ-ਜੀਵਨ ਤੇ ਗੁਰਮਤਿ ਸਿਧਾਂਤਾਂ ਨਾਲ ਜੋੜਨ ਲਈ ਗੁਰਬਾਣੀ-ਕੰਠ, ਸ਼ਬਦ-ਗਾਇਨ, ਕਵੀਸ਼ਰੀ, ਕੁਇਜ਼, ਪ੍ਰਸ਼ਨੋਤਰੀ ਤੇ ਦਸਤਾਰ ਮੁਕਾਬਲੇ ਵੀ ਕਰਵਾਏ ਜਾ ਰਹੇ ਹਨ। ਇਨ੍ਹਾਂ ਸਮਾਗਮਾਂ ਵਿਚ ਸੰਗਤ ਤੇ ਬੱਚੇ ਬੜੇ ਉਤਸ਼ਾਹ ਨਾਲ ਭਾਗ ਲੈ ਰਹੇ ਹਨ। ਸ੍ਰੀ ਗੁਰੂ ਅਮਰਦਾਸ ਜੀ (੧੪੭੯-੧੫੭੪ ਈ.) ਸਿੱਖ ਧਰਮ ਦੇ ਤੀਜੇ ਗੁਰੂ ਹੋਏ ਹਨ। ਗੁਰਿਆਈ ਮਿਲਣ ਉਪਰੰਤ ਆਪ ਜੀ ਨੇ ਸਿੱਖ ਧਰਮ ਨੂੰ ਸੰਗਠਿਤ ਕਰਨ ਲਈ ਮਹਾਨ ਕਾਰਜ ਕੀਤੇ ਅਤੇ ਗੁਰੂ ਨਾਨਕ ਸਾਹਿਬ ਦੁਆਰਾ ਦਰਸਾਏ ਮਾਰਗ ਨੂੰ ਅੱਗੇ ਚਲਾਉਂਦਿਆਂ ਨਵੀਂਆਂ ਸੰਸਥਾਵਾਂ ਦੀ ਸਥਾਪਨਾ ਕੀਤੀ। ਸ੍ਰੀ ਗੁਰੂ ਅਮਰਦਾਸ ਜੀ ਨੇ ਸ੍ਰੀ ਗੋਇੰਦਵਾਲ ਸਾਹਿਬ ਨਾਂ ਦਾ ਨਵਾਂ ਨਗਰ ਵਸਾ ਕੇ ਸਿੱਖੀ ਦਾ ਮਹਾਨ ਕੇਂਦਰ ਸਥਾਪਿਤ ਕੀਤਾ ਅਤੇ ਇੱਥੇ ਇਕ ਬਾਉਲੀ ਵੀ ਲਗਵਾਈ ਜਿਸ ਨਾਲ ਜਾਤ-ਪਾਤ, ਊਚ-ਨੀਚ, ਨਸਲ, ਰੰਗ-ਭੇਦ ਆਦਿ ਦੇ ਵਿਤਕਰੇ ਨੂੰ ਦੂਰ ਕਰਨ ਵਿਚ ਸਹਾਇਤਾ ਮਿਲੀ। ਪੁਰਾਤਨ ਸਮੇਂ ਤੋਂ ਚੱਲੀਆਂ ਆ ਰਹੀਆਂ ਸਮਾਜਿਕ ਕੁਰੀਤੀਆਂ ਖਾਸ ਕਰਕੇ ਇਸਤਰੀ ਨਾਲ ਸੰਬੰਧਿਤ ਸਤੀ ਪ੍ਰਥਾ, ਪਰਦਾ ਪ੍ਰਥਾ ਆਦਿ ਨੂੰ ਬੰਦ ਕਰਵਾ ਕੇ ਸਤਿਗੁਰੂ ਜੀ ਨੇ ਵਿਧਵਾ ਪੁਨਰ ਵਿਆਹ ਦੀ ਸ਼ੁਰੂਆਤ ਕਰਵਾਈ। ਸ੍ਰੀ ਗੁਰੂ ਅਮਰਦਾਸ ਜੀ ਨਿਥਾਵਿਆਂ ਦੇ ਥਾਵ, ਨਿਮਾਣਿਆਂ ਦੇ ਮਾਣ, ਨਿਓਟਿਆਂ ਦੀ ਓਟ ਜਿਹੇ ਕਿੰਨੇ ਹੀ ਤੁਅੱਲਕਾਂ ਨਾਲ ਸਤਿਕਾਰੇ ਜਾਂਦੇ ਹਨ। ਭੱਟ ਸਾਹਿਬਾਨ ਨੇ ਆਪ ਜੀ ਦੀ ਮਹਿਮਾ ਪ੍ਰਥਾਇ ਲਿਖਿਆ ਹੈ- *'ਭਲੇ ਅਮਰਦਾਸ ਗੁਣ ਤੇਰੇ ਤੇਰੀ ਉਪਮਾ ਤੋਹਿ ਬਨਿ ਆਵੈ॥'* ਭਾਵ ਭੱਲਿਆਂ ਦੀ ਕੁਲ ਵਿਚ ਪ੍ਰਗਟ ਹੋਏ ਹੇ ਗੁਰੂ ਅਮਰਦਾਸ ਜੀ! ਤੇਰੇ ਗੁਣ ਵਰਣਨ ਨਹੀਂ ਹੋ ਸਕਦੇ, ਤੇਰੇ ਜਿਹਾ ਤੂੰ ਆਪ ਹੀ ਹੈਂ।

ਸ੍ਰੀ ਗੁਰੂ ਅਮਰਦਾਸ ਜੀ ਨੇ ਸ੍ਰੀ ਗੋਇੰਦਵਾਲ ਸਾਹਿਬ ਨੂੰ ਧਰਮ ਦਾ ਪ੍ਰਚਾਰ ਕੇਂਦਰ ਬਣਾਇਆ ਤੇ ਇੱਥੇ ਵੱਡੀ ਗਿਣਤੀ ਵਿਚ ਸੰਗਤ ਇਕੱਤਰ ਹੋਣ ਲੱਗੀ। ਸਵੇਰ-ਸ਼ਾਮ ਗੁਰਬਾਣੀ ਪਾਠ, ਕਥਾ, ਕੀਰਤਨ ਤੇ ਗੁਰਮਤਿ ਵਿਚਾਰਾਂ ਦਾ ਪ੍ਰਵਾਹ ਚੱਲਦਾ। ਸੰਗਤ ਦੇ ਰਹਿਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਂਦਾ। ਲੰਗਰ ਅਤੁੱਟ ਵਰਤਦਾ ਤੇ ਲੰਗਰ ਦੀ ਪਵਿੱਤ੍ਰਤਾ ਲਈ ਛੂਤ-ਛਾਤ ਦੇ ਭੇਦ-ਭਾਵ ਨੂੰ ਖ਼ਤਮ ਕਰਨ ਹਿੱਤ ਗੁਰੂ ਸਾਹਿਬ ਨੇ ਵਿਸ਼ੇਸ਼ ਹੁਕਮ ਵੀ ਜਾਰੀ ਕੀਤੇ ਕਿ 'ਜੋ ਕੋਈ ਵੀ ਸਾਡੇ ਦਰਸ਼ਨਾਂ ਨੂੰ ਆਵੇ ਤਾਂ ਪਹਿਲਾਂ ਪੰਗਤ ਵਿਚ ਬੈਠ ਕੇ ਗੁਰੂ ਕਾ ਲੰਗਰ (ਪ੍ਰਸ਼ਾਦ) ਛਕੇ।' ਤਤਕਾਲੀ ਬਾਦਸ਼ਾਹ ਅਕਬਰ ਸ੍ਰੀ ਗੁਰੂ ਅਮਰਦਾਸ ਜੀ ਦੇ ਦਰਸ਼ਨਾਂ ਨੂੰ ਆਇਆ ਤਾਂ ਉਸ ਨੇ ਗੁਰੂ ਹੁਕਮ ਅਨੁਸਾਰ ਪਹਿਲਾਂ ਪੰਗਤ ਵਿਚ ਬੈਠ ਕੇ ਲੰਗਰ (ਪ੍ਰਸ਼ਾਦ) ਛਕਿਆ। ਅਕਬਰ ਬਾਦਸ਼ਾਹ ਲੰਗਰ ਦੇ ਪ੍ਰਬੰਧ ਅਤੇ ਸਿੱਖ ਸੇਵਕਾਂ ਦੀ ਨਿਸ਼ਕਾਮ ਸੇਵਾ ਤੋਂ ਇੰਨਾ ਪ੍ਰਭਾਵਿਤ ਹੋਇਆ ਕਿ ਉਸ ਨੇ 'ਲੰਗਰ' ਲਈ ਭੇਟਾ ਵਜੋਂ ਕੁਝ ਜ਼ਮੀਨ ਦੇਣ ਦੀ ਇੱਛਾ ਪ੍ਰਗਟ ਕੀਤੀ, ਪਰ ਸ੍ਰੀ ਗੁਰੂ ਅਮਰਦਾਸ ਜੀ ਨੇ ਫੁਰਮਾਇਆ ਕਿ 'ਲੰਗਰ' ਗੁਰੂ ਨਾਨਕ ਪਾਤਸ਼ਾਹ ਜੀ ਦਾ ਚਲਾਇਆ ਹੋਇਆ ਹੈ। ਇਹ ਸੰਗਤ ਦਾ ਸਾਂਝਾ ਹੈ ਤੇ ਇਸ ਨੂੰ ਸੰਗਤ ਆਪਣੀ ਕਿਰਤ-ਕਮਾਈ ਵਿਚੋਂ

ਜਥਾ-ਯੋਗ ਭੇਟਾ ਕਰਕੇ ਤੇ ਰਸਤਾਂ-ਵਸਤਾਂ ਨਾਲ ਆਪ ਹੀ ਚਲਾਉਂਦੀ ਹੈ। ਅਕਬਰ ਬਾਦਸ਼ਾਹ ਨੇ ਸਵੈ ਇੱਛਾ ਤੇ ਸ਼ਰਧਾ ਨਾਲ ਬੀਬੀ ਭਾਨੀ ਜੀ ਨੂੰ ਆਪਣੀ ਸਪੁੱਤਰੀ ਸਮਾਨ ਜਾਣ ਕੇ ਉਨ੍ਹਾਂ ਦੇ ਨਾਂ ਝਬਾਲ ਪ੍ਰਗਣੇ ਦੀ ਕੁਝ ਜਾਗੀਰ ਭੇਟਾ ਕੀਤੀ। ਗੁਰੂ ਜੀ ਦੁਆਰਾ ਕੀਤੇ 'ਪਹਿਲੇ ਪੰਗਤ ਪਾਛੈ ਸੰਗਤ' ਦੇ ਹੁਕਮ ਨਾਲ ਭੇਦ-ਭਾਵ, ਅਮੀਰ-ਗਰੀਬ, ਊਚ-ਨੀਚ, ਨਸਲ-ਭੇਦ ਤੇ ਰੰਗ ਆਦਿ ਦੇ ਸਮਾਜਿਕ ਵਿਤਕਰੇ ਖ਼ਤਮ ਹੋਣ ਲੱਗੇ। ਇਸ ਤਰ੍ਹਾਂ ਸਤਿਗੁਰੂ ਜੀ ਨੇ ਰਾਣਾ ਰੰਕ ਬਰਾਬਰੀ ਦੀ ਅਸਚਰਜ ਮਿਸਾਲ ਪੇਸ਼ ਕੀਤੀ।

ਸ੍ਰੀ ਗੁਰੂ ਅਮਰਦਾਸ ਜੀ ਨੇ ਜਿੱਥੇ ਸਿੱਖ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਸੰਗਤ-ਪੰਗਤ ਦੇ ਸਿਧਾਂਤ ਨੂੰ ਹੋਰ ਪੱਕਿਆਂ ਕਰਨ ਦੇ ਅਹਿਮ ਕਾਰਜ ਕੀਤੇ, ਉੱਥੇ ਆਪ ਜੀ ਨੇ ਖਾਸ ਕਰਕੇ ਸਮਾਜਿਕ ਕੁਰੀਤੀਆਂ ਜਾਤ-ਪਾਤ, ਵਰਣ-ਵੰਡ, ਊਚ-ਨੀਚ ਤੇ ਲਿੰਗ-ਭੇਦ ਦੇ ਬਿਤਕਰੇ ਤੋਂ ਲੋਕਾਂ ਨੂੰ ਬਚਾਉਣ ਲਈ ਵੀ ਯੋਗ ਉਪਰਾਲੇ ਕੀਤੇ। ਭਾਰਤ ਵਿਚ ਪੁਰਾਤਨ ਸਮੇਂ ਤੋਂ ਕੁਝ ਕੁ ਧਰਮਾਂ ਅਨੁਸਾਰ ਜਾਂ ਸਮਾਜਿਕ ਤੌਰ 'ਤੇ ਪ੍ਰਚਲਿਤ ਹੋਈਆਂ ਕੁਰੀਤੀਆਂ ਨੂੰ ਜੜ੍ਹੋਂ ਕੱਢਣ ਦਾ ਜੋ ਕਦਮ ਗੁਰੂ ਸਾਹਿਬਾਨ ਨੇ ਚੁੱਕਿਆ ਉਹ ਉਸ ਸਮੇਂ ਵਿਚ ਬਹੁਤ ਵੱਡਾ ਇਨਕਲਾਬ ਸੀ। ਧਾਰਮਿਕ ਖੇਤਰ ਵਿਚ ਬ੍ਰਾਹਮਣੀ ਜਮਾਤ ਸਮੁੱਚੇ ਵਰਗ ਦੀ ਅਗਵਾਈ ਕਰ ਰਹੀ ਸੀ। ਸਮਾਜ ਨੂੰ ਚਾਰ ਵਰਗਾਂ (ਬ੍ਰਾਹਮਣ, ਕਸ਼ੱਤਰੀ, ਵੈਸ਼ ਤੇ ਸ਼ੂਦਰ) ਵਿਚ ਵੰਡਿਆ ਹੋਇਆ ਸੀ। ਸਭ ਤੋਂ ਮਾੜੀ ਹਾਲਤ ਸ਼ੂਦਰਾਂ ਦੀ ਸੀ। ਸਮਾਜ ਵਿਚ ਹੋਰ ਬਹੁਤ ਸਾਰੀਆਂ ਕੁਰੀਤੀਆਂ ਸਨ। ਇਸਤਰੀ ਨੂੰ ਪੈਰ ਦੀ ਜੁੱਤੀ ਤਕ ਸਮਝਿਆ ਜਾਂਦਾ ਸੀ। ਇਸੇ ਕਰਕੇ ਸਮਾਜਿਕ ਅਧੋਗਤੀ ਦਾ ਸ਼ਿਕਾਰ ਹੋਏ ਲੋਕ, ਉੱਨਤੀ ਕਰਨ ਦੀ ਵਜਾਏ ਵਹਿਮਾਂ-ਭਰਮਾਂ, ਪਾਖੰਡਾਂ ਤੇ ਅੰਧ-ਵਿਸ਼ਵਾਸਾਂ ਵਿਚ ਫਸ ਚੁੱਕੇ ਸਨ। ਸਭ ਤੋਂ ਪਹਿਲਾਂ ਸ੍ਰੀ ਗੁਰੂ ਨਾਨਕ ਦੇਵ ਜੀ ਨੇ ਧਾਰਮਿਕ ਕਰਮ-ਕਾਂਡਾਂ, ਵਹਿਮਾਂ-ਭਰਮਾਂ ਤੇ ਅੰਧ-ਵਿਸ਼ਵਾਸਾਂ ਦਾ ਖੰਡਨ ਕੀਤਾ। ਆਪ ਜੀ ਨੇ ਇਸਤਰੀ ਨੂੰ ਸਤਿਕਾਰ ਹੀ ਨਹੀਂ ਦਿੱਤਾ, ਬਲਕਿ ਉਸ ਨੂੰ *'ਸੋ ਕਿਉ ਮੰਦਾ ਆਖੀਐ ਜਿਤੁ ਜੰਮਹਿ ਰਾਜਾਨ॥'* ਕਹਿ ਕੇ ਮਹਾਨ ਦਰਜਾ ਦਿੱਤਾ। ਸ੍ਰੀ ਗੁਰੂ ਅੰਗਦ ਦੇਵ ਜੀ ਨੇ ਆਪਣੇ ਮਹਿਲ ਮਾਤਾ ਖੀਵੀ ਜੀ ਨੂੰ ਲੰਗਰ ਦੀ ਮੁਖੀ ਥਾਪ ਕੇ ਇਸਤਰੀ ਨੂੰ ਸਮਾਜ ਵਿਚ ਹੋਰ ਸਨਮਾਨ ਬਖ਼ਸ਼ਿਆ। ਸ੍ਰੀ ਗੁਰੂ ਅਮਰਦਾਸ ਜੀ ਨੇ ਵੇਖਿਆ ਕਿ ਸਮਾਜ ਵਿਚ ਇਸਤਰੀ ਦੀ ਦਸ਼ਾ ਅਜੇ ਵੀ ਠੀਕ ਨਹੀਂ ਹੈ, ਉਸ ਨੂੰ ਪਰਦੇ ਵਿਚ ਰੱਖਿਆ ਜਾਂਦਾ ਹੈ ਤੇ ਕਈ ਤਰ੍ਹਾਂ ਨਾਲ ਸਮਾਜਿਕ ਵਿਤਕਰਾ ਵੀ ਕੀਤਾ ਜਾਂਦਾ ਹੈ ਤਾਂ ਉਨ੍ਹਾਂ ਨੇ ਸਭ ਤੋਂ ਪਹਿਲਾਂ ਘੁੰਡ ਕੱਢਣ ਭਾਵ ਪਰਦੇ ਦੀ ਰੀਤੀ ਨੂੰ ਬੰਦ ਕੀਤਾ। ਫਿਰ 'ਸਤੀ ਪ੍ਰਥਾ' ਦੀ ਕੁਰੀਤੀ ਜੋ ਸਦੀਆਂ ਤੋਂ ਚਲਦੀ ਆ ਰਹੀ ਸੀ, ਸਮਾਜ ਵਿਚ ਇਕ ਕਲੰਕ ਸੀ। ਇਸ ਅਧੀਨ ਇਸਤਰੀ ਨੂੰ ਉਸ ਦੇ ਪਤੀ ਦੇ ਮਰਨ 'ਤੇ ਉਸ ਦੇ ਨਾਲ ਹੀ ਜੀਉਂਦੇ ਜੀਅ ਚਿਖਾ ਵਿਚ ਸੜਨਾ ਪੈਂਦਾ ਸੀ। ਗੁਰੂ ਸਾਹਿਬ ਨੇ ਸਤੀ ਪ੍ਰਥਾ ਵਿਰੁੱਧ ਆਵਾਜ਼ ਉਠਾਈ ਤੇ ਸਮਾਜ ਨੂੰ ਸਮਝਾਉਣ ਲਈ ਪਾਵਨ ਬਾਣੀ ਵਿਚ ਅਸਲ ਸਤੀ ਹੋਣ ਬਾਰੇ ਫੁਰਮਾਇਆ-

*ਸਤੀਆ ਏਹਿ ਨ ਆਖੀਅਨਿ ਜੋ ਮੜਿਆ ਲਗਿ ਜਲੰਨ੍ਹਿ॥*
*ਨਾਨਕ ਸਤੀਆ ਜਾਣੀਅਨ੍ਹਿ ਜਿ ਬਿਰਹੇ ਚੋਟ ਮਰੰਨ੍ਹਿ॥*

(ਸ੍ਰੀ ਗੁਰੂ ਗ੍ਰੰਥ ਸਾਹਿਬ, ੭੮੭.)

*ਭੀ ਸੋ ਸਤੀਆ ਜਾਣੀਅਨਿ ਸੀਲ ਸੰਤੋਖ ਰਹੰਨ੍ਹਿ॥*
*ਸੇਵਨਿ ਸਾਈ ਆਪਣਾ ਨਿਤ ਉਠਿ ਸੰਮ੍ਾਲੰਨ੍ਹਿ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੭੮੭.)*

ਭਾਵ ਉਹ ਇਸਤਰੀਆਂ ਸਤੀਆਂ ਨਹੀਂ ਆਖੀਦੀਆਂ ਜੋ (ਪਤੀ ਦੀ) ਲੋਥ ਦੇ ਨਾਲ ਸੜ ਮਰਦੀਆਂ ਹਨ, ਬਲਕਿ ਅਸਲ ਸਤੀ ਉਨ੍ਹਾਂ ਨੂੰ ਸਮਝਣਾ ਚਾਹੀਦਾ ਹੈ ਜਿਹੜੀਆਂ (ਪਤੀ ਦੀ ਮੌਤ 'ਤੇ) ਵਿਛੋੜੇ ਦੀ ਹੀ ਸੱਟ ਨਾਲ ਮਰ ਜਾਣ। ਉਨ੍ਹਾਂ ਇਸਤਰੀਆਂ ਨੂੰ ਵੀ ਸਤੀਆਂ ਹੀ ਸਮਝਣਾ ਚਾਹੀਦਾ ਹੈ ਜੋ ਪਤਿਬ੍ਰਤ ਧਰਮ ਵਿਚ ਰਹਿੰਦੀਆਂ ਹਨ ਜੋ ਆਪਣੇ ਖਸਮ ਦੀ ਸੇਵਾ ਕਰਦੀਆਂ ਹਨ ਤੇ ਸਦਾ ਉੱਦਮ ਨਾਲ ਆਪਣਾ

ਇਹ ਧਰਮ ਚੇਤੇ ਰੱਖਦੀਆਂ ਹਨ।

ਉਸ ਸਮੇਂ ਸਮਾਜ ਵਿਚ ਇਕ ਪੁਰਸ਼ ਤਾਂ ਆਪਣੀ ਇਸਤਰੀ (ਪਤਨੀ) ਦੇ ਮਰਨ ਪਿੱਛੋਂ ਦੂਜਾ ਵਿਆਹ ਕਰਵਾ ਸਕਦਾ ਸੀ ਪਰ ਇਸਤਰੀ ਦੂਜਾ ਵਿਆਹ ਨਹੀਂ ਕਰਵਾ ਸਕਦੀ ਸੀ। ਉਸ ਨੂੰ ਸਮਾਜ ਦੇ ਕਈ ਤਰ੍ਹਾਂ ਦੇ ਤਾਹਨੇ-ਮੇਹਣੇ ਸਹਿਣੇ ਪੈਂਦੇ ਸਨ। ਸ੍ਰੀ ਗੁਰੂ ਅਮਰਦਾਸ ਜੀ ਨੇ ਜਿੱਥੇ ਪਹਿਲਾਂ ਸਤੀ ਪ੍ਰਥਾ ਬੰਦ ਕਰਵਾਈ, ਉੱਥੇ ਵਿਧਵਾ ਇਸਤਰੀਆਂ ਨੂੰ ਪੁਨਰ-ਵਿਆਹ, ਭਾਵ ਦੂਜਾ ਵਿਆਹ 'ਵਿਧਵਾ ਪੁਨਰ ਵਿਆਹ' ਦੀ ਸ਼ੁਰੂਆਤ ਕਰਵਾਈ।

ਵਰਤਮਾਨ ਸਮੇਂ ਵਿਚ ਲੋਕ ਵਿਆਹ-ਸ਼ਾਦੀਆਂ ਤੇ ਹੋਰ ਸਮਾਗਮਾਂ ਵਿਚ ਕਿੰਨਾ-ਕਿੰਨਾ ਫਜ਼ੂਲ ਖਰਚ ਕਰ ਰਹੇ ਹਨ। ਕੁਝ ਸਰਦੇ-ਪੁੱਜਦੇ ਹੁੰਦੇ ਹਨ ਪਰ ਕੁਝ ਦੇਖਾ-ਦੇਖੀ ਹੀ ਕਰੀ ਜਾਂਦੇ ਹਨ। ਗੁਰਮਤਿ ਵਿਚ ਅਜਿਹਾ ਕੁਝ ਵੀ ਪ੍ਰਵਾਨ ਨਹੀਂ ਹੈ। ਸ੍ਰੀ ਗੁਰੂ ਅਮਰਦਾਸ ਜੀ ਨੇ ਆਪਣੀਆਂ ਦੋਵੇਂ ਸਪੁੱਤਰੀਆਂ ਦੇ ਵਿਆਹ ਸਮਾਜਿਕ ਲੋਕ-ਲਾਜ ਤੋਂ ਉਪਰ ਉੱਠ ਕੇ ਹੀ ਕੀਤੇ ਸਨ। ਉਨ੍ਹਾਂ ਨੇ ਆਪਣੀ ਵੱਡੀ ਸਪੁੱਤਰੀ ਬੀਬੀ ਦਾਨੀ ਜੀ ਦਾ ਵਿਆਹ ਇਕ ਸਾਧਾਰਨ ਪਰਿਵਾਰ ਵਿਚ ਭਾਈ ਰਾਮਾ ਜੀ ਨਾਲ ਕੀਤਾ। ਦੂਜੀ ਸਪੁੱਤਰੀ ਬੀਬੀ ਭਾਨੀ ਜੀ ਦਾ ਵਿਆਹ ਆਪਣੇ ਸਿੱਖ ਸੇਵਕ ਭਾਈ ਜੇਠਾ ਜੀ ਨਾਲ ਕੀਤਾ ਜੋ ਕਿ ਗਰੀਬੀ ਕਾਰਨ ਪਹਿਲਾਂ ਘੁੰਙਣੀਆਂ ਵੇਚ ਕੇ ਗੁਜ਼ਾਰਾ ਕਰਦੇ ਸਨ ਅਤੇ ਫਿਰ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਸੰਗਤ ਦੀ ਸੇਵਾ ਕਰਦੇ ਰਹੇ ਸਨ। ਸਤਿਗੁਰੂ ਜੀ ਦੇ ਦਰਬਾਰ ਵਿਚ ਕਿੰਨੇ ਹੀ ਰਾਜੇ, ਮਹਾਰਾਜੇ ਤੇ ਅਕਬਰ ਵਰਗੇ ਸ਼ਹਿਨਸ਼ਾਹ ਆ ਕੇ ਨਤਮਸਤਕ ਹੁੰਦੇ ਹੋਣ ਅਤੇ ਉਹ ਆਪਣੀ ਬੇਟੀ ਦਾ ਵਿਆਹ ਇਕ ਗਰੀਬ ਤੇ ਅਨਾਥ ਬੱਚੇ ਨਾਲ ਕਰਨ, ਇਸ ਤੋਂ ਵੱਧ ਸਮਾਜ ਸੁਧਾਰਕ ਤੇ ਨਿਮਾਣਿਆਂ ਦੇ ਮਾਣ ਹੋਰ ਕੌਣ ਹੋ ਸਕਦਾ ਹੈ? ਗੁਰੂ ਸਾਹਿਬ ਨੇ ਸਮਝਾਇਆ ਕਿ ਲੜਕੇ-ਲੜਕੀਆਂ ਦੇ ਰਿਸ਼ਤੇ ਕਰਨ ਸਮੇਂ ਉਮਰ, ਗੁਣ, ਕਰਮ, ਸੁਭਾਅ ਤੇ ਅਰੋਗਤਾ ਆਦਿ ਵੇਖਣੇ ਚਾਹੀਦੇ ਹਨ। ਪ੍ਰੰਤੂ ਨਿਰਾ ਵੱਡਾ ਘਰ ਜਾਂ ਧਨ ਪਦਾਰਥ ਹੀ ਨਹੀਂ ਮੁੱਖ ਰੱਖਣੇ ਚਾਹੀਦੇ। ਇਸ ਤਰ੍ਹਾਂ ਸ੍ਰੀ ਗੁਰੂ ਅਮਰਦਾਸ ਜੀ ਨੇ ਸਮਾਜ ਨੂੰ ਸੇਧ ਪ੍ਰਦਾਨ ਕੀਤੀ ਕਿ ਸਾਨੂੰ ਆਪਣੇ ਬੱਚਿਆਂ ਦੇ ਆਨੰਦ-ਕਾਰਜ ਭਾਵ ਵਿਆਹ-ਸ਼ਾਦੀਆਂ ਸਾਦੇ ਢੰਗ ਨਾਲ ਬਿਨਾਂ ਕਿਸੇ ਲੋਭ ਲਾਲਚ ਦੇ ਕਰਨੇ ਚਾਹੀਦੇ ਹਨ।

ਗੁਰੂ ਸਾਹਿਬ ਨੇ ਸਮਾਜ ਨੂੰ ਵਹਿਮਾਂ-ਭਰਮਾਂ ਵਿਚੋਂ ਕੱਢਣ ਦੇ ਵਿਸ਼ੇਸ਼ ਜਤਨ ਕੀਤੇ। ਸਮਾਜ ਵਹਿਮਾਂ-ਭਰਮਾਂ ਵਿਚ ਐਸਾ ਫਸਿਆ ਹੋਇਆ ਸੀ ਕਿ ਇਸ ਵਿਚੋਂ ਨਿਕਲਣਾ ਬਹੁਤ ਹੀ ਮੁਸ਼ਕਲ ਜਾਪਦਾ ਸੀ, ਕਿਉਂਕਿ ਉਸ ਸਮੇਂ ਧਾਰਮਿਕ ਤੌਰ 'ਤੇ ਪ੍ਰਥਮਤਾ ਪ੍ਰਾਪਤ ਬ੍ਰਾਹਮਣ ਦਾ ਬੋਲਬਾਲਾ ਸੀ ਤੇ ਸਾਰੇ ਕਰਮ-ਧਰਮ ਉਸ ਨੂੰ ਪੁੱਛ ਕੇ ਤੇ ਉਸ ਦੀ ਮਨਸਾ ਅਨੁਸਾਰ ਹੀ ਕੀਤੇ ਜਾਂਦੇ ਸਨ। ਜਿਸ ਨੂੰ ਬ੍ਰਾਹਮਣ ਧਾਰਮਿਕ ਮਰਯਾਦਾ ਕਹਿੰਦੇ ਸਨ। ਪਰ ਇਸ ਪ੍ਰਥਾਇ ਭਗਤ ਕਬੀਰ ਜੀ ਨੇ ਪਾਵਨ ਬਾਣੀ ਵਿਚ ਫੁਰਮਾਇਆ ਹੈ- *'ਕਬੀਰ ਕਾਗਦ ਕੀ ਓਬਰੀ ਮਸੁ ਕੇ ਕਰਮ ਕਪਾਟ॥'* ਭਾਵ ਇਨ੍ਹਾਂ ਪੰਡਿਤਾਂ ਦੇ ਸ਼ਾਸਤ੍ਰ, ਮਾਨੋ ਕੈਦਖਾਨਾ ਹਨ, (ਇਨ੍ਹਾਂ ਸ਼ਾਸਤ੍ਰਾਂ ਵਿਚ) ਸਿਆਹੀ ਨਾਲ ਲਿਖੀ ਹੋਈ ਕਰਮ-ਕਾਂਡ ਦੀ ਮਰਯਾਦਾ, ਮਾਨੋ ਉਸ ਕੈਦਖਾਨੇ ਦੇ ਬੰਦ ਦਰਵਾਜ਼ੇ ਹਨ। ਇਤਿਹਾਸ ਵਿਚ ਵਰਣਨ ਹੈ ਕਿ ਇਕ ਵਾਰ ਕਿਸੇ ਨੇ ਆਪਣੇ ਘਰ ਬ੍ਰਹਮ ਭੋਜ ਦਿੱਤਾ। ਜਦੋਂ ਭੋਜਨ ਵਰਤਾਇਆ ਜਾਣ ਲੱਗਾ ਤਾਂ ਅਚਾਨਕ ਉਸ ਘਰ ਵਿਚ ਇਕ ਬੱਚੇ ਨੇ ਜਨਮ ਲੈ ਲਿਆ। ਬ੍ਰਾਹਮਣ ਪੰਗਤਾਂ ਵਿਚ ਬੈਠੇ-ਬਿਠਾਏ ਉਠ ਕੇ ਭੱਜ ਗਏ, ਕਿ ਘਰ ਅਪਵਿੱਤਰ ਹੋ ਗਿਆ ਹੈ। ਐਸੀ ਦਸ਼ਾ ਵਿਚ ਉਸ ਨੇ ਸ੍ਰੀ ਗੁਰੂ ਅਮਰਦਾਸ ਜੀ ਦੀ ਸ਼ਰਨ ਤੱਕੀ। ਗੁਰੂ ਜੀ ਨੇ ਉਸ ਦੀ ਬੇਨਤੀ ਮੰਨ ਕੇ ਆਪਣੇ ਸਿੱਖਾਂ ਨੂੰ ਪ੍ਰਸ਼ਾਦ ਛਕਣ ਲਈ ਉਸ ਦੇ ਘਰ ਭੇਜਿਆ। ਬ੍ਰਾਹਮਣਾਂ ਨੂੰ ਜਦੋਂ ਇਸ ਗੱਲ ਦਾ ਪਤਾ ਲੱਗਿਆ ਤਾਂ ਉਹ ਆ ਕੇ ਗੁਰੂ ਜੀ ਨੂੰ ਮਿਲੇ ਤੇ ਕਿਹਾ ਕਿ ਤੁਹਾਡੇ ਸਿੱਖਾਂ ਨੇ ਸੂਤਕਿਆ ਹੋਇਆ ਭੋਜਨ ਖਾਧਾ ਹੈ। ਉਨ੍ਹਾਂ ਦਾ ਤਾਂ ਜਨਮ ਭ੍ਰਿਸ਼ਟ ਹੋ ਗਿਆ ਹੈ। ਇਸ ਪ੍ਰਥਾਇ ਸਤਿਗੁਰੂ ਜੀ

ਨੇ ਫੁਰਮਾਇਆ-

*ਸਭੋ ਸੂਤਕੁ ਜੇਤਾ ਮੋਹੁ ਆਕਾਰੁ॥ ਮਰਿ ਮਰਿ ਜੰਮੈ ਵਾਰੋ ਵਾਰ॥੨॥*
*ਸੂਤਕੁ ਅਗਨਿ ਪਉਣੈ ਪਾਣੀ ਮਾਹਿ॥ ਸੂਤਕੁ ਭੋਜਨੁ ਜੇਤਾ ਕਿਛੁ ਖਾਹਿ॥੩॥*
*...ਸਾਸਤ ਸਿੰਮ੍ਰਿਤ ਸੋਧਿ ਦੇਖਹੁ ਕੋਇ॥ ਵਿਣੁ ਨਾਵੈ ਕੋ ਮੁਕਤਿ ਨ ਹੋਇ॥੬॥*
*(ਸ੍ਰੀ ਗੁਰੂ ਗ੍ਰੰਥ ਸਾਹਿਬ, ੨੨੯.)*

ਸ੍ਰੀ ਗੁਰੂ ਅਮਰਦਾਸ ਜੀ ਦਾ ਸਮਾਂ ਸਿੱਖ ਧਰਮ ਦੇ ਪ੍ਰਚਾਰ-ਪ੍ਰਸਾਰ ਲਈ ਅਤਿ ਪ੍ਰਭਾਵਸ਼ਾਲੀ ਹੋਇਆ ਹੈ। ਆਪ ਜੀ ਨੇ ਪਹਿਲੇ ਗੁਰੂ ਸਾਹਿਬਾਨ ਦੁਆਰਾ ਦਰਸਾਏ ਮਾਰਗ ਨੂੰ ਅੱਗੇ ਤੋਰਦਿਆਂ ਗੁਰਮਤਿ ਦੇ ਪ੍ਰਚਾਰ-ਪ੍ਰਸਾਰ ਲਈ ਬਾਈ ਮੰਜੀਆਂ ਤੇ ਬਵੰਜਾ ਪੀਹੜੇ ਸਥਾਪਿਤ ਕੀਤੇ। ਉਕਤ ਅਨੁਸਾਰ ਸ੍ਰੀ ਗੁਰੂ ਅਮਰਦਾਸ ਜੀ ਨੇ ਇਸਤਰੀਆਂ ਨਾਲ ਸੰਬੰਧਿਤ ਪਰਦਾ ਕਰਨਾ, ਸਤੀ ਪ੍ਰਥਾ ਆਦਿ ਨੂੰ ਬੰਦ ਕਰਵਾ ਕੇ ਉਨ੍ਹਾਂ ਲਈ ਵਿਧਵਾ ਪੁਨਰ-ਵਿਆਹ ਕਰਵਾਉਣ ਦੀ ਖੁੱਲ੍ਹ ਦਿਵਾਈ। ਆਪ ਜੀ ਨੇ ਜਿੱਥੇ ਸਿੱਖ ਧਰਮ ਦੇ ਸਿਧਾਂਤਾਂ ਦਾ ਪ੍ਰਚਾਰ-ਪ੍ਰਸਾਰ ਕੀਤਾ, ਉੱਥੇ ਸਿੱਖਾਂ ਨੂੰ ਹਿੰਦੂ ਰਹੁ-ਰੀਤਾਂ, ਬ੍ਰਾਹਮਣੀ ਕਰਮ-ਕਾਂਡਾਂ ਅਤੇ ਤਪੱਸਵੀਆਂ ਨਾਲੋਂ ਨਿਖੇੜਨ ਲਈ ਵਿਸ਼ੇਸ਼ ਜਤਨ ਕੀਤੇ। ਉਕਤ ਦੱਸੇ ਅਨੁਸਾਰ ਸ੍ਰੀ ਗੁਰੂ ਅਮਰਦਾਸ ਜੀ ਨੇ ਖਾਸ ਕਰਕੇ ਸਮਾਜ ਸੁਧਾਰ ਲਈ ਅਹਿਮ ਕਾਰਜ ਕੀਤੇ। ਮਨੁੱਖਤਾ ਨੂੰ ਨਸ਼ਿਆਂ ਤੋਂ ਹੋੜਿਆ, ਵਹਿਮਾਂ-ਭਰਮਾਂ ਚੋਂ ਕੱਢਿਆ। ਦੁਖੀਆਂ, ਰੋਗੀਆਂ ਦੇ ਦੁੱਖ ਦੂਰ ਕੀਤੇ। ਲੋਕਾਂ ਨੂੰ ਆਪਣੇ ਧੀਆਂ-ਪੁੱਤਰਾਂ ਦੇ ਰਿਸ਼ਤੇ ਆਦਿਕ ਬਿਨਾਂ ਕਿਸੇ ਲੋਭ-ਲਾਲਚ ਅਤੇ ਫਜ਼ੂਲ ਖਰਚਿਆਂ ਤੋਂ ਬਚ ਕੇ ਬੱਚਿਆਂ ਵਿਚ ਚੰਗੇ ਗੁਣ, ਕਰਮ ਤੇ ਸੁਭਾਅ ਦੇਖ ਕੇ ਕਰਨ ਲਈ ਮਾਰਗ ਦਰਸ਼ਨ ਕੀਤਾ। ਆਪ ਜੀ ਨੇ ਜਗਤ ਦੇ ਉਧਾਰ ਲਈ ਅਨੇਕਾਂ ਹੀ ਪਰਉਪਕਾਰ ਕੀਤੇ। ਸੰਸਾਰ ਦੀ ਉਧਾਰਤਾ ਲਈ ਪਾਵਨ ਬਾਣੀ ਦੀ ਰਚਨਾ ਕੀਤੀ।

ਸ੍ਰੀ ਗੁਰੂ ਅਮਰਦਾਸ ਜੀ ਪਰਉਪਕਾਰੀ, ਉਤਸ਼ਾਹੀ, ਉੱਚ ਦ੍ਰਿਸ਼ਟੀ ਵਾਲੇ, ਸੂਝਵਾਨ-ਪ੍ਰਚਾਰਕ, ਨੀਤੀਵੇਤਾ, ਕੁਸ਼ਲ ਪ੍ਰਬੰਧਕ, ਨਿਮਰਤਾ ਦੇ ਪੁੰਜ, ਮਹਾਨ ਕਿਰਪਾਲੂ, ਮਨੁੱਖਤਾ ਦੇ ਕਦਰਦਾਨ, ਉੱਚ ਕੋਟੀ ਦੇ ਸਮਾਜਿਕ ਕੁਰੀਤੀਆਂ ਦੇ ਨਿਵਾਰਕ ਤੇ ਜਗਤ ਉਧਾਰਕ ਗੁਰੂ ਸਨ।

## ਗੁਰਪੁਰਬਾਂ ਸਮੇਂ ਸਜਾਏ ਜਾਂਦੇ ਜਲੌ

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਹੇਠ ਲਿਖੇ ਗੁਰਪੁਰਬਾਂ 'ਤੇ ਜਲੌ ਸਜਾਏ ਜਾਂਦੇ ਹਨ, ਦੀਪਮਾਲਾ ਤੇ ਆਤਿਸ਼ਬਾਜ਼ੀ ਕੀਤੀ ਜਾਂਦੀ ਹੈ:

* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਨਾਨਕ ਦੇਵ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਰਾਮਦਾਸ ਜੀ
* ਗੁਰਗੱਦੀ ਦਿਵਸ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ
* ਪਹਿਲਾ ਪ੍ਰਕਾਸ਼ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ

***ਜਲੌ ਦਾ ਸਮਾਂ: ਸਵੇਰੇ ੯ ਤੋਂ ੧੨ ਵਜੇ ਦੁਪਹਿਰ ਤੀਕ।***

# ਸ੍ਰੀ ਗੁਰੂ ਅਮਰਦਾਸ ਜੀ ਦੇ ਉਪਕਾਰ

*-ਸ. ਸਤਵਿੰਦਰ ਸਿੰਘ ਫੂਲਪੁਰ**

ਸ੍ਰੀ ਗੁਰੂ ਅਮਰਦਾਸ ਜੀ ਦੀ ਉਸਤਤ ਕਰਦਿਆਂ ਭੱਟ ਕੀਰਤ ਜੀ ਕਹਿੰਦੇ ਹਨ ਕਿ ਗੁਰੂ ਜੀ ਆਪ ਨਰਾਇਣ ਰੂਪ ਹਨ ਜੋ ਆਪਣੀ ਸੱਤਾ ਰਚ ਕੇ ਜਗਤ ਵਿਚ ਪ੍ਰਵਿਰਤ ਹੋਏ ਹਨ। ਨਿਰੰਕਾਰ ਨੇ ਆਪ ਸ੍ਰੀ ਗੁਰੂ ਅਮਰਦਾਸ ਜੀ ਦਾ ਰੂਪ ਧਾਰ ਕੇ ਆਪਣੀ ਜੋਤ ਨਾਲ ਜਗਤ ਮੰਡਲ ਵਿਚ ਪ੍ਰਕਾਸ਼ ਕੀਤਾ ਹੈ ਅਤੇ ਗੁਰੂ ਜੀ ਨੇ ਜੀਵਾਂ ਦੇ ਹਿਰਦੇ ਵਿਚ ਪਾਰਬ੍ਰਹਮ ਦੇ ਗਿਆਨ ਦਾ ਪ੍ਰਕਾਸ਼ ਕਰ ਦਿੱਤਾ ਹੈ। ਭੱਟ ਕਲ ਜੀ ਕਹਿੰਦੇ ਹਨ ਜਿਵੇਂ ਮੌਲਸਰੀ ਦੇ ਸ੍ਰੇਸ਼ਟ ਰੁੱਖ ਦੀਆਂ ਸ਼ਾਖ਼ਾਂ ਖਿੱਲਰ ਕੇ ਸੁਗੰਧੀ ਖਿਲਾਰਦੀਆਂ ਹਨ, ਉਵੇਂ ਹੀ ਸ੍ਰੀ ਗੁਰੂ ਅਮਰਦਾਸ ਜੀ ਦੀ ਸ਼ੋਭਾ ਰੂਪੀ ਸੂਰਜ ਦੀ ਕਿਰਨ ਜਗਤ ਅੰਦਰ ਪਰਗਟ ਹੋਈ ਹੈ। ਇਸ ਨਾਲ ਉੱਤਰ, ਦੱਖਣ, ਪੂਰਬ, ਪੱਛਮ ਚਾਰੇ ਦਿਸ਼ਾਵਾਂ ਵਿਚ ਲੋਕੀਂ ਸ੍ਰੀ ਗੁਰੂ ਅਮਰਦਾਸ ਜੀ ਦੀ ਜੈ-ਜੈਕਾਰ ਕਰ ਰਹੇ ਹਨ। ਭੱਟ ਭਲ ਜੀ ਕਹਿੰਦੇ ਹਨ ਜਿਵੇਂ ਬੱਦਲਾਂ ਦੀਆਂ ਕਣੀਆਂ, ਧਰਤੀ ਦੀ ਬਨਸਪਤੀ ਅਤੇ ਬਸੰਤ ਦੇ ਫੁੱਲਾਂ ਦੀ ਗਿਣਤੀ ਨਹੀਂ ਕੀਤੀ ਜਾ ਸਕਦੀ, ਜਿਵੇਂ ਸੂਰਜ ਅਤੇ ਚੰਦਰਮਾ ਦੀਆਂ ਕਿਰਨਾਂ, ਸਮੁੰਦਰ ਦੀ ਗਹਿਰਾਈ ਤੇ ਗੰਗਾ ਦੀਆਂ ਲਹਿਰਾਂ ਦਾ ਅੰਤ ਕੋਈ ਨਹੀਂ ਪਾ ਸਕਦਾ ਇਵੇਂ ਹੀ ਧੰਨ ਧੰਨ ਸ੍ਰੀ ਗੁਰੂ ਅਮਰਦਾਸ ਜੀ ਦੇ ਗੁਣ ਵਰਣਨ ਨਹੀਂ ਕੀਤੇ ਜਾ ਸਕਦੇ।

ਐਸੇ ਦੀਨ ਦਇਆਲ ਸ੍ਰੀ ਗੁਰੂ ਅਮਰਦਾਸ ਜੀ ਦਾ ਪ੍ਰਕਾਸ਼ ਪਿਤਾ ਤੇਜ ਭਾਨ ਜੀ ਅਤੇ ਮਾਤਾ ਸੁਲੱਖਣੀ (ਲਖਮੀ) ਜੀ ਦੇ ਗ੍ਰਿਹਿ, ਪਿੰਡ ਬਾਸਰਕੇ (ਸ੍ਰੀ ਅੰਮ੍ਰਿਤਸਰ) ਵਿਖੇ ੧੪੭੯ ਈ. ਵਿਚ ਹੋਇਆ। ਆਪ ਜੀ ਦੇ ਮਹਿਲ ਰਾਮ ਕੌਰ (ਮਨਸਾ ਦੇਵੀ) ਜੀ ਅਤੇ ਸੰਤਾਨ ਬਾਬਾ ਮੋਹਨ ਜੀ, ਬਾਬਾ ਮੋਹਰੀ ਜੀ, ਬੀਬੀ ਭਾਨੀ ਜੀ ਅਤੇ ਬੀਬੀ ਦਾਨੀ ਜੀ ਸਨ। ਸੇਵਾ, ਸਿਮਰਨ, ਨਿਮਰਤਾ, ਦਇਆ ਤੇ ਪਰਉਪਕਾਰ ਜਿਹੇ ਅਨੰਤ ਗੁਣਾਂ ਦੇ ਮਾਲਕ ਗੁਰੂ ਜੀ ਨੂੰ ੧੫੫੨ ਈ. ਵਿਚ ਗੁਰਿਆਈ ਦੀ ਇਲਾਹੀ ਦਾਤ ਪ੍ਰਾਪਤ ਹੋਈ।

ਸ੍ਰੀ ਗੁਰੂ ਅਮਰਦਾਸ ਜੀ ਨੇ ਜੀਵਾਂ ਉੱਪਰ ਮਹਾਨ ਪਰਉਪਕਾਰ ਕੀਤੇ। ਗੋਇੰਦਵਾਲ ਨਗਰ ਵਸਾਇਆ ਅਤੇ ਸਿੱਖਾਂ ਨੂੰ ਆਰਥਿਕ ਪੱਖ ਤੋਂ ਮਜ਼ਬੂਤ ਕਰਨ ਲਈ ਛੋਟੇ ਉਦਯੋਗ ਅਤੇ ਵਪਾਰ ਸ਼ੁਰੂ ਕਰਵਾਏ। ਆਤਮਿਕ ਤੌਰ 'ਤੇ ਉੱਚਾ ਚੁੱਕਣ ਲਈ ਉਪਦੇਸ਼ ਕੀਤਾ ਕਿ ਉੱਤਮ ਪੁਰਸ਼ਾਂ, ਗੁਰਮੁਖਾਂ ਦੀ ਸੰਗਤ ਕਰੋ, ਪਰਮਾਤਮਾ ਦੀ ਭਗਤੀ ਕਰੋ, ਉਸ ਦਾ ਸਿਮਰਨ ਕਰੋ। ਇਸ ਨਾਲ ਤੁਹਾਡਾ ਲੋਕ-ਪਰਲੋਕ ਸੁਹੇਲਾ ਹੋਵੇਗਾ।

ਸਿੱਖ ਧਰਮ ਦੇ ਪ੍ਰਚਾਰ-ਪ੍ਰਸਾਰ ਲਈ ਆਪ ਜੀ ਨੇ ਪੰਜਾਬ ਅਤੇ ਪੰਜਾਬ ਤੋਂ ਬਾਹਰ ਕੁਰੂਕਸ਼ੇਤਰ ਅਤੇ ਹਰਿਦੁਆਰ ਜਾ ਕੇ ਸੱਚ-ਧਰਮ ਦਾ ਪ੍ਰਚਾਰ ਕੀਤਾ। ਗੁਰਮਤਿ ਦੇ ਰੂਹਾਨੀ ਉਪਦੇਸ਼ਾਂ ਨੂੰ ਦੂਰ-ਦੁਰੇਡੇ ਤਕ ਲੋਕਾਂ ਵਿਚ ਪਹੁੰਚਾਉਣ ਲਈ ਦੇਸ਼ ਨੂੰ ੨੨ ਪ੍ਰਚਾਰ ਖੇਤਰਾਂ ਵਿਚ ਵੰਡ ਕੇ ੨੨ ਉੱਚੀ ਕਰਣੀ ਵਾਲੇ ਸਿੱਖਾਂ ਨੂੰ ਮੰਜੀਦਾਰ ਥਾਪਿਆ ਅਤੇ ਬਵਿੰਜਾ ਪੀੜ੍ਹੇ ਸਥਾਪਿਤ ਕਰ ਕੇ ਗੁਰੂ-ਉਪਦੇਸ਼ਾਂ ਨੂੰ ਘਰ-ਘਰ ਵਿਚ ਚੌਂਕੇ-ਚੁਲ੍ਹੇ ਤਕ ਪਹੁੰਚਾਉਣ ਦੀ ਜ਼ਿੰਮੇਵਾਰੀ ਮਾਤਾਵਾਂ-ਬੀਬੀਆਂ ਨੂੰ ਸੌਂਪੀ। ਪਿੰਡਾਂ ਵਿਚ ਧਰਮਸ਼ਾਲਾਵਾਂ ਸਥਾਪਿਤ ਕੀਤੀਆਂ। ਸ੍ਰੀ ਗੁਰੂ ਰਾਮਦਾਸ ਜੀ ਨੂੰ ਨਵਾਂ ਨਗਰ (ਸ੍ਰੀ ਅੰਮ੍ਰਿਤਸਰ) ਵਸਾਉਣ ਲਈ ਭੇਜਿਆ।

---

**ਸੰਪਾਦਕ, ਗੁਰਮਤਿ ਪ੍ਰਕਾਸ਼ ਅਤੇ ਗੁਰਮਤਿ ਗਿਆਨ। ਮੋ: ੯੯੧੪੪-੧੯੪੯੪*

ਸੰਗਤ ਦੇ ਜੋੜ ਮੇਲ ਅਤੇ ਧਰਮ ਪ੍ਰਚਾਰ ਦੀ ਮਨਸ਼ਾ ਨਾਲ ਗੋਇੰਦਵਾਲ ਸਾਹਿਬ ਵਿਖੇ ਵੈਸਾਖੀ ਦਾ ਮੇਲਾ ਸ਼ੁਰੂ ਕੀਤਾ। ਬਾਣੀ ਦੀਆਂ ਪੋਥੀਆਂ ਲਿਖਣ ਦੀ ਪਰੰਪਰਾ ਨੂੰ ਅੱਗੇ ਤੋਰਿਆ। ਲੰਗਰ ਦੀ ਪਰੰਪਰਾ ਨੂੰ ਅੱਗੇ ਤੋਰਦਿਆਂ 'ਪਹਿਲੇ ਪੰਗਤ ਪਾਛੈ ਸੰਗਤ' ਦੀ ਮਰਯਾਦਾ ਲਾਗੂ ਕੀਤੀ। ਬਾਦਸ਼ਾਹ ਅਕਬਰ ਅਤੇ ਹਰੀਪੁਰ ਦੇ ਰਾਜੇ ਨੇ ਵੀ ਇਸ ਮਰਯਾਦਾ ਦਾ ਪਾਲਣ ਕੀਤਾ। ਇਸ ਨਾਲ ਸਮਾਜ ਵਿਚ ਜਾਤ-ਪਾਤ, ਊਚ-ਨੀਚ ਦਾ ਵਿਤਕਰਾ ਖਤਮ ਹੋਣਾ ਸ਼ੁਰੂ ਹੋ ਗਿਆ। ਲੰਗਰ ਬਾਰੇ ਇਹ ਵੀ ਹਦਾਇਤ ਕੀਤੀ ਕਿ ਲੰਗਰ ਵਿਚ ਰਾਤ ਨੂੰ ਕੁਝ ਵੀ ਬਚਾ ਕੇ ਨਾ ਰੱਖਿਆ ਜਾਵੇ। ਲੰਗਰ, ਸੰਗਤ ਦੇ ਸਹਿਯੋਗ ਨਾਲ ਚੱਲੇ।

ਸਮਾਜ ਨੂੰ ਸੋਹਣਾ ਅਤੇ ਖੁਸ਼ਹਾਲ ਬਣਾਉਣ ਲਈ ਗੁਰੂ ਜੀ ਨੇ ਉਪਦੇਸ਼ ਕੀਤਾ ਕਿ ਦੂਜਿਆਂ ਦੀ ਸੇਵਾ ਲਈ ਹਮੇਸ਼ਾ ਤਤਪਰ ਰਹੋ। ਆਪਣੀ ਘਾਲ ਕਮਾਈ ਵਿੱਚੋਂ ਗ਼ਰੀਬਾਂ ਅਤੇ ਲੋੜਵੰਦਾਂ ਦੀ ਆਰਥਿਕ ਮਦਦ ਕਰੋ। ਭੁੱਖਿਆਂ ਨੂੰ ਭੋਜਨ ਅਤੇ ਵਸਤਰਹੀਣਾਂ ਨੂੰ ਵਸਤਰ ਦਿਓ। ਗੁਰੂ ਜੀ ਨੇ ਨਸ਼ਿਆਂ ਦਾ ਤਿਆਗ ਕਰ ਕੇ ਨਾਮ ਰਸ ਪੀਣ ਦਾ ਉਪਦੇਸ਼ ਕੀਤਾ। ਲੋਕਾਂ ਨੂੰ ਵਹਿਮਾਂ, ਭਰਮਾਂ ਤੇ ਪਾਖੰਡਾਂ ਵਿੱਚੋਂ ਕੱਢ ਕੇ ਮਨੁੱਖ ਦੇ ਵਿਅਕਤੀਗਤ ਅਤੇ ਸਮਾਜਿਕ ਜੀਵਨ ਨੂੰ ਉੱਚਾ ਚੁੱਕਿਆ। ਗੁਰੂ ਜੀ ਨੇ ਸਮਾਜ ਵਿਚ ਪ੍ਰਚਲਿਤ ਰਸਮਾਂ ਨੂੰ ਰੂਹਾਨੀ ਜਾਮਾ ਪਹਿਨਾਇਆ। ਪ੍ਰਾਣੀ ਦੇ ਅਕਾਲ ਚਲਾਣਾ ਕਰ ਜਾਣ 'ਤੇ ਪਿੰਡ, ਪੱਤਲ, ਦੀਵਾ, ਕਿਰਿਆ ਕਰਮ, ਪਿੱਤਰ, ਸਰਾਧ ਆਦਿ ਬਿਪਰਵਾਦੀ ਰੀਤਾਂ ਕਰਨ ਤੋਂ ਵਰਜ ਕੇ ਕੀਰਤਨ ਕਰਨ ਅਤੇ ਭਾਣਾ ਮੰਨਣ ਦਾ ਉਪਦੇਸ਼ ਦਿੱਤਾ। ਮਾਇਆ ਵਿਚ ਉਦਾਸ ਰਹਿਣ ਦੀ ਜੁਗਤ ਸਮਝਾਉਂਦਿਆਂ ਕਿਹਾ ਕਿ ਘਰ-ਗ੍ਰਹਿਸਤੀ ਬਣ ਕੇ ਰਹੋ, ਕਿਰਤ ਕਰੋ, ਲੋੜਵੰਦਾਂ ਦੀ ਮਦਦ ਕਰੋ। ਇਸ ਤਰ੍ਹਾਂ ਗੁਰੂ ਜੀ ਨੇ ਸੰਸਾਰ ਤਿਆਗ ਨੂੰ ਅਪ੍ਰਵਾਨ ਕਰ ਕੇ ਗ੍ਰਿਹਸਤ ਮਾਰਗ ਨੂੰ ਉਤਮ ਦੱਸਿਆ।

ਗੁਰੂ ਜੀ ਨੇ ਸਮਾਜ ਵਿਚ ਧਰਮਾਂ ਦੇ ਨਾਂ 'ਤੇ ਪਏ ਵਖਰੇਵੇਂ ਖਤਮ ਕਰਨ ਲਈ ਏਕੁ ਪਿਤਾ ਏਕਸ ਕੇ ਹਮ ਬਾਰਿਕ ਦੇ ਉਪਦੇਸ਼ ਰਾਹੀਂ ਮਨੁੱਖਾਂ ਅੰਦਰ ਭਰਾਤਰੀ ਭਾਵ ਪੈਦਾ ਕੀਤਾ। ਧਾਰਮਿਕ ਅਜ਼ਾਦੀ ਦੇ ਹਾਮੀ ਬਣ ਕੇ ਹਿੰਦੂਆਂ ਉੱਪਰ ਲੱਗੇ ਧਾਰਮਿਕ ਯਾਤਰਾ ਟੈਕਸ ਜਾਗਾਤ ਅਤੇ ਗ਼ੈਰ-ਇਸਲਾਮਿਕ ਟੈਕਸ ਜਜੀਆ ਹਟਵਾ ਦਿੱਤੇ। ਅਕਬਰ ਨੂੰ ਕਹਿ ਕੇ ਕਿਸਾਨਾਂ ਦਾ ਇਕ ਸਾਲ ਦਾ ਟੈਕਸ ਅਤੇ ਮਾਲੀਆ ਵੀ ਮਾਫ ਕਰਵਾ ਦਿੱਤਾ।

ਸਮਾਜ ਅੰਦਰ ਇਸਤਰੀਆਂ ਦੀ ਦਸ਼ਾ ਸੁਧਾਰ ਲਈ ਗੁਰੂ ਜੀ ਨੇ ਇਸਤਰੀਆਂ ਵਿਚ ਪਰਦੇ ਦੀ ਰੀਤ ਅਤੇ ਸਤੀ ਪ੍ਰਥਾ ਖਤਮ ਕੀਤੀ। ਧੀਆਂ ਨੂੰ ਜੰਮਦਿਆਂ ਮਾਰ ਦੇਣ ਤੋਂ ਵਰਜਿਆ। ਧੀ ਦਾ ਪੈਸਾ ਖਾਣ ਨੂੰ ਫਿਟਕਾਰ ਯੋਗ ਦੱਸਿਆ। ਇਸਤਰੀਆਂ ਦੇ ਜ਼ਮੀਨ-ਜਾਇਦਾਦ ਦੇ ਮਾਲਕਾਨਾ ਹੱਕ ਦੀ ਨਵੀਂ ਮਿਸਾਲ ਕਾਇਮ ਕੀਤੀ। ਵਿਧਵਾ ਪੁਨਰ-ਵਿਆਹ ਦੀ ਸ਼ੁਰੂਆਤ ਕੀਤੀ। ਅੰਤਰਜਾਤੀ ਵਿਆਹ ਕਰਵਾ ਕੇ ਜਾਤ-ਪਾਤ ਦਾ ਵਿਤਕਰਾ ਖਤਮ ਕੀਤਾ। ਸੂਤਕ ਜਿਹੀ ਰਸਮ ਨੂੰ ਨਕਾਰ ਕੇ ਇਸਤਰੀ ਸਨਮਾਨ ਨੂੰ ਉੱਚਾ ਚੁਕਿਆ।

ਗੁਰੂ ਜੀ ਨੇ ਪਰਮਾਤਮਾ ਨੂੰ ਸਹਜੇ ਦਾ ਖੇਤ ਦੱਸ ਕੇ ਜੀਵਾਂ ਨੂੰ ਸਮਝਾਇਆ ਕਿ ਹਿਰਦੇ ਰੂਪੀ ਖੇਤ ਵਿਚ ਨਾਮ ਦਾ ਬੀਜ ਬੀਜ ਕੇ ਅਧਿਆਤਮਿਕ ਲਾਹਾ ਲੈਣ ਲਈ ਸਹਿਜ ਧਾਰਨ ਕਰਨ ਦੀ ਲੋੜ ਹੈ। ਇਸੇ ਤਰ੍ਹਾਂ ਜੀਵ ਕੁਦਰਤ ਅਤੇ ਸਮਾਜ ਦਾ ਨਰੋਇਆ ਸੰਤੁਲਨ ਬਣਾਈ ਰੱਖਣ ਲਈ ਦੁਨਿਆਵੀ ਖੇਤੀ, ਵਪਾਰ ਆਦਿ ਹਰ ਕਾਰੋਬਾਰ ਵਿਚ ਸਹਿਜ, ਸਬਰ, ਸੰਤੋਖ ਦਾ ਹੋਣਾ ਜਰੂਰੀ ਹੈ।

ਸ੍ਰੀ ਗੁਰੂ ਅਮਰਦਾਸ ਜੀ ਨੇ ਗੁਰਮਤਿ ਦਰਸ਼ਨ, ਨੂੰ ਭਾਰਤੀ ਪਰੰਪਰਾ ਦੇ ਛੇ ਸ਼ਾਸਤਰਾਂ ਨਾਲੋਂ ਸਿਰਮੌਰ ਦੱਸਿਆ। ਦਰਸ਼ਨ ਦੇ ਤਿੰਨ ਪੱਖਾਂ ਪਰਮਾਤਮਾ, ਸ੍ਰਿਸ਼ਟੀ ਅਤੇ ਜੀਵ ਬਾਰੇ ਗੁਰੂ ਜੀ ਨੇ ਬੜੇ ਸਪੱਸ਼ਟ ਰੂਪ ਵਿਚ ਸਮਝਾਇਆ ਕਿ ਪਰਮਾਤਮਾ ਇਕ ਹੈ, ਉਹ ਨਿਰਗੁਣ (ਗੁਣ-ਅਤੀਤ) ਹੈ ਅਤੇ ਸਰਗੁਣ (ਸਰਬ ਗੁਣ ਸੰਪੰਨ/ਸਮੁੱਚਾ ਦ੍ਰਿਸ਼ਟਮਾਨ ਸੰਸਾਰ ਰੂਪ) ਵੀ ਹੈ। ਉਹ ਸਦੀਵੀ ਹੈ। ਜਗਤ ਰਚਨਾ ਤੋਂ ਪਹਿਲੇ

ਵੀ ਉਹ ਮੌਜੂਦ ਸੀ ਅਤੇ ਜਗਤ ਰਚਨਾ ਦੇ ਬਿਨਸ ਜਾਣ ਤੋਂ ਬਾਅਦ ਵੀ ਉਹ ਹੋਵੇਗਾ। ਪਰਮਾਤਮਾ ਦੇ ਬਿਰਦ ਬਾਰੇ ਦੱਸਿਆ ਕੇ ਉਹ ਜੀਵਨ ਨੂੰ ਸਵਾਰਨ ਵਾਲਾ ਹੈ, ਸਭ ਜੀਵਾਂ ਦੇ ਅੰਦਰ ਵਸਦਾ ਹੈ, ਸਭ ਜੀਵਾਂ ਦੀ ਵੇਦਨਾ ਜਾਣਦਾ ਹੈ, ਸ਼ਰਨ ਆਇਆਂ ਦੀ ਲਾਜ ਰੱਖਣ ਵਾਲਾ ਹੈ, ਉਹ ਸਰਬ-ਵਿਆਪਕ, ਸਰਬ-ਗਿਆਤਾ, ਸਰਬ-ਸ਼ਕਤੀਮਾਨ ਹੈ, ਉਹ ਸਾਰੀ ਕਾਇਨਾਤ ਦੇ ਕਣ-ਕਣ ਵਿਚ ਸਮਾਇਆ ਹੋਇਆ ਹੈ।

ਸ੍ਰਿਸ਼ਟੀ ਬਾਰੇ ਦੱਸਿਆ ਕਿ ਇਹ ਨਿਰੰਕਾਰ ਪਰਮਾਤਮਾ ਨੇ ਆਪਣੇ ਵਿੱਚੋਂ ਪੈਦਾ ਕੀਤੀ ਹੈ। ਇਹ ਸਦੀਵੀ ਨਹੀਂ। ਅਖੀਰ ਨਿਰੰਕਾਰ ਦੇ ਵਿਚ ਹੀ ਸਮਾ ਜਾਵੇਗੀ। ਜੀਵ ਬਾਰੇ ਦੱਸਿਆ ਕਿ ਪਰਮਾਤਮਾ ਦੇ ਪੈਦਾ ਕੀਤੇ ਪੰਜ ਤੱਤਾਂ ਤੋਂ ਇਸ ਜੀਵ ਦੀ ਦੇਹੀ ਦਾ ਆਕਾਰ ਬਣਿਆ ਹੈ ਅਤੇ ਇਸ ਦੇ ਅੰਦਰ ਪਰਮਾਤਮਾ ਦੀ ਜੋਤ ਵਰਤ ਰਹੀ ਹੈ। ਗੁਰੂ ਜੀ ਨੇ ਪ੍ਰਭੂ ਪ੍ਰਾਪਤੀ ਲਈ ਬਾਹਰ ਭਟਕਣ ਦੀ ਬਜਾਏ ਸਮਝਾਇਆ ਕਿ, ਹੇ ਮਨ! ਤੂੰ ਪਰਮਾਤਮਾ ਦੀ ਹੀ ਅੰਸ਼ ਹੈਂ; ਆਪਣੇ ਮੂਲ ਨੂੰ ਪਛਾਣ ਉਹ ਤੇਰੇ ਹਿਰਦੇ ਵਿਚ ਹੀ ਵਸ ਰਿਹਾ ਹੈ।

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ੧੮ ਰਾਗਾਂ ਵਿਚ ਆਪ ਜੀ ਦੀ ਬਾਣੀ ਦਰਜ ਹੈ।

'ਅਨੰਦ' ਬਾਣੀ ਵਿਚ ਸਮਝਾਇਆ ਕਿ ਅਸਲ ਅਨੰਦ ਦੀ ਪ੍ਰਾਪਤੀ ਗੁਰੂ ਧਾਰਨ ਕਰ ਕੇ, ਗੁਰੂ ਅਨੁਸਾਰੀ ਹੋ ਕੇ ਪ੍ਰਾਪਤ ਹੁੰਦੀ ਹੈ। ਇੰਦਰਿਆਂ ਨੂੰ ਸੰਜਮ ਵਿਚ ਰੱਖ ਕੇ ਹੀ ਅਨੰਦ ਦੀ ਅਵਸਥਾ ਬਰਕਰਾਰ ਰਹਿ ਸਕਦੀ ਹੈ। ਪਟੀ ਬਾਣੀ ਵਿਚ ਵਿੱਦਿਆ ਅਤੇ ਗਿਆਨ ਦਾਤੇ ਵਰਗ ਨੂੰ ਸਮਝਾਇਆ ਕਿ ਆਪਣੇ ਗਿਆਨ ਦਾ ਹੰਕਾਰ ਤਿਆਗ ਕੇ, ਆਪ ਉੱਚੇ-ਸੁੱਚੇ ਇਖ਼ਲਾਕ ਦੇ ਧਾਰਨੀ ਹੋ ਕੇ ਵਿਦਿਆਰਥੀਆਂ ਜਗਿਆਸੂਆਂ ਨੂੰ ਲੋਕ ਪਰਲੋਕ ਸਵਾਰਨ ਵਾਲੀ ਸਿੱਖਿਆ ਦੇਣੀ ਚਾਹੀਦੀ ਹੈ। ਵਾਰ ਸਤ ਬਾਣੀ ਵਿਚ ਥਿਤਾਂ ਵਾਰਾਂ ਦੇ ਸ਼ੁਭ ਅਸ਼ੁਭ ਦੇ ਭਰਮ ਅਤੇ ਪੂਜਨ ਨੂੰ ਵਿਅਰਥ ਦੱਸ ਕੇ ਸਦਾ ਥਿਰ ਰਹਿਣ ਵਾਲੇ ਪਰਮਾਤਮਾ ਦੀ ਸ਼ਰਨ ਵਿਚ ਰਹਿਣ ਦਾ ਉਪਦੇਸ਼ ਦ੍ਰਿੜ੍ਹ ਕਰਵਾਇਆ ਹੈ। ਅਲਾਹਣੀਆਂ ਬਾਣੀ ਰਾਹੀਂ ਉਪਦੇਸ਼ ਕੀਤਾ ਹੈ ਕਿ ਸਦਾ ਥਿਰ ਰਹਿਣ ਵਾਲੇ ਪਰਮਾਤਮਾ ਦੇ ਗੁਣਾਂ ਨੂੰ ਚੇਤੇ ਕਰਨ, ਉਸ ਨੂੰ ਹਿਰਦੇ ਵਿਚ ਵਸਾਉਣ ਨਾਲ ਫਿਰ ਪਰਮਾਤਮਾ ਨਾਲੋਂ ਵਿਛੋੜਾ ਨਹੀਂ ਪੈਂਦਾ। ਮਾਰੂ ਸੋਲਹਿਆਂ ਵਿਚ ਸ੍ਰਿਸ਼ਟੀ ਰਚਨਾ, ਪਰਮਾਤਮਾ ਦੀ ਸਰਬ-ਵਿਆਪਕਤਾ, ਕੁਦਰਤ ਦੀ ਵਿਭਿੰਨਤਾ, ਅੰਤਰਗਤ ਨਾਮ ਦੀ ਸੂਝ ਅਤੇ ਸਦਾਚਾਰਕ ਗੁਣਾਂ ਆਦਿ ਪਹਿਲੂਆਂ ਬਾਰੇ ਬੜਾ ਸੁੰਦਰ ਵਰਣਨ ਕੀਤਾ। ਵਾਰਾਂ ਵਿਚ ਮਨੁੱਖ ਦੇ ਅਧਿਆਤਮਿਕ, ਸਦਾਚਾਰਕ, ਸਮਾਜਿਕ ਰਾਜਨੀਤਕ ਆਦਿ ਪਹਿਲੂਆਂ ਦੀ ਪ੍ਰਸਤੁਤੀ ਬੜੇ ਭਾਵਪੂਰਤ ਢੰਗ ਨਾਲ ਹੋਈ ਹੈ।

ਇਸ ਤਰ੍ਹਾਂ ਜੀਵਾਂ ਉੱਪਰ ਅਪਾਰ ਰਹਿਮਤਾਂ, ਬਖ਼ਸ਼ਿਸ਼ਾਂ ਕਰ ਕੇ ਸ੍ਰੀ ਗੁਰੂ ਅਮਰਦਾਸ ਜੀ ੧ ਸਤੰਬਰ, ੧੫੭੪ ਈ. ਨੂੰ ਰਾਜ ਜੋਗ ਦਾ ਤਖਤ (ਗੁਰਿਆਈ) ਸ੍ਰੀ ਗੁਰੂ ਰਾਮਦਾਸ ਜੀ ਨੂੰ ਬਖ਼ਸ਼ ਕੇ ਆਪ ਜੋਤੀ ਜੋਤ ਸਮਾ ਗਏ।

ਜੀਵਾਂ ਉੱਪਰ ਬੇਅੰਤ ਰਹਿਮਤਾਂ ਕਰਨ ਵਾਲੇ ਸਤਿਗੁਰੂ ਜੀ ਬਾਰੇ ਭਟ ਜਾਲਪ ਜੀ ਕਹਿੰਦੇ ਹਨ: ਉਹ ਚਰਨ ਸਫਲ ਹਨ ਜੋ ਸ੍ਰੀ ਗੁਰੂ ਅਮਰਦਾਸ ਜੀ ਦੇ ਰਾਹ 'ਤੇ ਤੁਰਦੇ ਹਨ। ਉਹ ਹੱਥ ਸਫਲੇ ਹਨ ਜੋ ਗੁਰੂ ਜੀ ਦੇ ਚਰਨਾਂ ਨੂੰ ਛੂੰਹਦੇ ਹਨ। ਉਹ ਜੀਭਾ ਸਫਲੀ ਹੈ ਜੋ ਗੁਰੂ ਜੀ ਦੇ ਗੁਣ ਉਚਾਰਨ ਕਰਦੀ ਹੈ। ਉਹ ਅੱਖਾਂ ਸਫਲ ਹਨ ਜੋ ਗੁਰੂ ਜੀ ਦੇ ਦਰਸ਼ਨ ਕਰਦੀਆਂ ਹਨ। ਉਹ ਕੰਨ ਸਫਲ ਹਨ ਜੋ ਗੁਰੂ ਜੀ ਦਾ ਜੱਸ ਸੁਣਦੇ ਹਨ। ਉਹ ਹਿਰਦਾ ਸਫਲ ਹੈ ਜਿਸ ਹਿਰਦੇ ਵਿਚ ਜਗਤ ਪਿਤਾ ਸ੍ਰੀ ਗੁਰੂ ਅਮਰਦਾਸ ਜੀ ਵਸਦੇ ਹਨ। ਉਹ ਸੀਸ ਸਫਲ ਹੈ ਜੋ ਸ੍ਰੀ ਗੁਰੂ ਅਮਰਦਾਸ ਜੀ ਦੇ ਸਨਮੁਖ ਨਿਊਂਦਾ ਹੈ। ਆਓ! ਆਪਾਂ ਵੀ ਗੁਰੂ ਚਰਨਾਂ ਵਿਚ ਅਰਦਾਸ ਕਰੀਏ ਕਿ, ਸਾਨੂੰ ਵੀ ਗੁਰੂ ਜੀ ਦੇ ਦੱਸੇ ਰਾਹ 'ਤੇ ਤੁਰਨ ਦੀ

ਜਾਚ ਆ ਜਾਏ ਅਤੇ ਸਾਡੇ ਪੈਰ ਸਫਲੇ ਹੋ ਸਕਣ। ਗੁਰਸੰਗਤ ਦੀ ਹੱਥੀਂ ਸੇਵਾ ਕਰ ਕੇ ਅਸੀਂ ਆਪਣੇ ਹੱਥ ਸਫਲੇ ਕਰ ਸਕੀਏ। ਅਸੀਂ ਗੁਰਬਾਣੀ ਪੜ੍ਹ ਕੇ ਆਪਣੀ ਜੀਭ ਸਫਲੀ ਕਰ ਸਕੀਏ। ਗੁਰਬਾਣੀ ਸੁਣ ਕੇ ਆਪਣੇ ਕੰਨ ਸਫਲ ਕਰ ਸਕੀਏ। ਗੁਰੂ ਰੂਪ ਬਾਣੀ ਨੂੰ ਹਿਰਦੇ ਅੰਦਰ ਵਸਾ ਕੇ ਆਪਣਾ ਹਿਰਦਾ ਪਵਿੱਤਰ ਕਰ ਸਕੀਏ ਅਤੇ ਖੰਡੇ-ਬਾਟੇ ਦੀ ਪਾਹੁਲ ਛਕ ਕੇ ਪੰਜ ਕਕਾਰੀ ਬਾਣਾ ਪਹਿਣ ਕੇ ਬਾਣੀ-ਬਾਣੇ ਦੇ ਧਾਰਨੀ ਹੋਈਏ। ਦਸਾਂ ਪਾਤਸ਼ਾਹੀਆਂ ਦੀ ਜੋਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸਨਮੁਖ ਸਿਰ ਨਿਵਾਂ ਕੇ ਆਪਣਾ ਸਿਰ ਸਫਲਾ ਕਰ ਸਕੀਏ। ਤਾਂ ਹੀ ਅਸੀਂ ਸ੍ਰੀ ਗੁਰੂ ਅਮਰਦਾਸ ਜੀ ਦੀਆਂ ਖੁਸ਼ੀਆਂ ਹਾਸਲ ਕਰ ਸਕਾਂਗੇ। ■

# ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਗੁਰਦੁਆਰਿਆਂ ਵਿਚ ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗਾਂ ਲੱਗਣ ਦੀਆਂ ਦੁੱਖਦਾਈ ਘਟਨਾਵਾਂ ਕਾਰਨ ਹੋਰ ਨੁਕਸਾਨ ਦੇ ਨਾਲ-ਨਾਲ ਕਈ ਵਾਰ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਵੀ ਅਗਨ ਭੇਟ ਹੋ ਜਾਂਦੇ ਹਨ। ਗੁਰਦੁਆਰਿਆਂ ਵਿਚ ਸ਼ਰਧਾ-ਵੱਸ ਕਈ ਤਰ੍ਹਾਂ ਦੇ ਸਜਾਵਟੀ ਲੈਂਪ, ਬਿਜਲੀ ਦੀਆਂ ਲੜੀਆਂ ਆਦਿ ਲਗਾਈਆਂ ਜਾਂਦੀਆਂ ਹਨ, ਜਿਨ੍ਹਾਂ ਦੀਆਂ ਤਾਰਾਂ ਦੇ ਜੋੜ ਉਚਿਤ ਢੰਗ ਨਾਲ ਨਹੀਂ ਲਗਾਏ ਜਾਂਦੇ। ਸਰਕਟ ਸ਼ਾਰਟ ਹੋਣ ਕਾਰਨ ਜਦ ਕੋਈ ਦੁੱਖਦਾਈ ਘਟਨਾ ਵਾਪਰ ਜਾਂਦੀ ਹੈ ਤਾਂ ਬੇਵੱਸੀ ਜ਼ਾਹਿਰ ਕਰ ਕੇ ਛੁਟਕਾਰਾ ਪਾਉਣ ਦਾ ਯਤਨ ਕੀਤਾ ਜਾਂਦਾ ਹੈ ਜਾਂ ਫਿਰ ਕਈ ਵਾਰ ਅਣਗਹਿਲੀ ਨੂੰ ਛੁਪਾਉਣ ਲਈ ਕਿਸੇ ਨਾ ਕਿਸੇ 'ਤੇ ਸ਼ੱਕ ਦੀ ਸੂਈ ਟਿਕਾ ਦਿੱਤੀ ਜਾਂਦੀ ਹੈ, ਜੋ ਉਚਿਤ ਨਹੀਂ। ਗੁਰੂ-ਘਰਾਂ ਦੇ ਪ੍ਰਬੰਧਕਾਂ ਨੂੰ ਨਿਮਰਤਾ ਪੂਰਵਕ ਅਪੀਲ ਕੀਤੀ ਜਾਂਦੀ ਹੈ ਕਿ ਗੁਰਦੁਆਰਾ ਸਾਹਿਬ ਅੰਦਰ ਏ.ਸੀ., ਕੂਲਰ, ਪੱਖੇ, ਲਾਈਟਾਂ, ਧੂਫ, ਦੀਵਾ-ਬੱਤੀ ਆਦਿ ਤਦ ਤੱਕ ਹੀ ਜਾਰੀ ਰੱਖਣਾ ਚਾਹੀਦਾ ਹੈ ਜਦ ਤਕ ਕੋਈ ਨਿਗਰਾਨੀ ਵਾਲਾ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਜਾਂ ਬਾਹਰ ਜਾਣ ਸਮੇਂ ਬਿਜਲਈ ਉਪਕਰਣ, ਧੂਫ, ਦੀਵਾਬੱਤੀ ਬੰਦ ਕਰਕੇ ਜਾਣਾ ਚਾਹੀਦਾ ਹੈ। ਗੁਰਦੁਆਰੇ ਅੰਦਰ ਬਿਜਲੀ ਦੀਆਂ ਤਾਰਾਂ ਸਮੇਤ ਸਮੁੱਚੀ ਫਿਟਿੰਗ ਆਦਿ ਉਚਿਤ ਢੰਗ ਨਾਲ ਕੀਤੀ ਜਾਵੇ। ਸੁਖ-ਆਸਣ ਵਾਲੇ ਪਲੰਘ ਨਾਲ ਬਿਜਲੀ ਦੇ ਬੱਲਬ, ਪੱਖੇ ਜਾਂ ਹੋਰ ਕਿਸੇ ਯੰਤਰ ਦੀ ਫਿਟਿੰਗ ਨਾ ਕੀਤੀ ਜਾਵੇ। ਜ਼ਿਆਦਾ ਗਰਮੀ, ਤੇਜ਼ ਹਵਾਵਾਂ ਅਤੇ ਹਨ੍ਹੇਰੀਆਂ ਆਦਿ ਚੱਲਣ ਸਮੇਂ ਅਕਸਰ ਤਾਰਾਂ ਸ਼ਾਰਟ ਹੋਣ ਦਾ ਡਰ ਬਣਿਆ ਰਹਿੰਦਾ ਹੈ। ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕ, ਗ੍ਰੰਥੀ ਸਿੰਘ ਅਤੇ ਸੇਵਾਦਾਰ ਉਪਰੋਕਤ ਦਿੱਤੇ ਸੁਝਾਵਾਂ ਨੂੰ ਅਮਲ 'ਚ ਲਿਆ ਕੇ ਗੁਰੂ ਸਾਹਿਬ ਦੇ ਅਦਬ-ਸਤਿਕਾਰ ਨੂੰ ਯਕੀਨੀ ਬਣਾਉਣ।

**ਸਕੱਤਰ,**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਬੇਅਦਬੀ ਮਾਮਲੇ 'ਚ ਸ਼੍ਰੋਮਣੀ ਕਮੇਟੀ ਵਿਰੁੱਧ ਸਾਬਕਾ ਆਈਜੀ ਸ. ਖੱਟੜਾ ਦੀ ਬਿਆਨਬਾਜ਼ੀ ਗੁਮਰਾਹਕੁੰਨ ਤੇ ਤੱਥਹੀਣ- ਸਕੱਤਰ, ਸ਼੍ਰੋਮਣੀ ਕਮੇਟੀ

ਅੰਮ੍ਰਿਤਸਰ- ਸਾਲ ੨੦੧੫ ਵਿਚ ਫਰੀਦਕੋਟ ਜ਼ਿਲ੍ਹੇ ਦੇ ਬਰਗਾੜੀ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਕੀਤੀ ਗਈ ਬੇਅਦਬੀ ਸਬੰਧੀ ਕੇਸਾਂ ਵਿਚ ਕੇਂਦਰੀ ਜਾਂਚ ਏਜੰਸੀ ਸੀਬੀਆਈ ਵੱਲੋਂ ੨੦੧੯ ਵਿਚ ਅਦਾਲਤ 'ਚ ਦਰਜ ਕੀਤੀ ਗਈ ਕਲੋਜ਼ਰ ਰਿਪੋਰਟ ਨੂੰ ਲੈ ਕੇ ਸਾਬਕਾ ਆਈਜੀ ਸ. ਰਣਬੀਰ ਸਿੰਘ ਖੱਟੜਾ ਵੱਲੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਵਿਰੁੱਧ ਮੀਡੀਆ ਵਿਚ ਕੀਤੀ ਜਾ ਰਹੀ ਗਲਤ ਬਿਆਨਬਾਜ਼ੀ ਦਾ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਕਰੜਾ ਨੋਟਿਸ ਲੈਂਦਿਆਂ ਕਿਹਾ ਕਿ ਸ. ਖੱਟੜਾ ਅਜਿਹੀ ਗੁਮਰਾਹਕੁੰਨ ਤੇ ਤੱਥਹੀਣ ਬਿਆਨਬਾਜ਼ੀ ਕਰਕੇ ਸੰਗਤਾਂ ਨੂੰ ਗੁਮਰਾਹ ਕਰਨ ਤੋਂ ਗੁਰੇਜ਼ ਕਰਨ, ਨਹੀਂ ਤਾਂ ਸ਼੍ਰੋਮਣੀ ਕਮੇਟੀ ਉਨ੍ਹਾਂ ਖਿਲਾਫ਼ ਕਾਨੂੰਨੀ ਕਾਰਵਾਈ ਕਰੇਗੀ।

ਸ. ਪ੍ਰਤਾਪ ਸਿੰਘ ਨੇ ਜਾਰੀ ਇਕ ਬਿਆਨ ਵਿਚ ਕਿਹਾ ਕਿ ਬਰਗਾੜੀ ਵਿਖੇ ਡੇਰਾ ਸਿਰਸਾ ਮੁਖੀ ਦੇ ਇਸ਼ਾਰੇ 'ਤੇ ਉਸ ਦੇ ਪੈਰੋਕਾਰਾਂ ਵੱਲੋਂ ਕੀਤੀਆਂ ਗਈਆਂ ਬੇਅਦਬੀਆਂ ਦੇ ਸਬੰਧ ਵਿਚ ਚੱਲ ਰਹੇ ਕੇਸਾਂ ਦੀ ਸੀਬੀਆਈ ਵੱਲੋਂ ਅਦਾਲਤ ਅੰਦਰ ਜੁਲਾਈ ੨੦੧੯ ਵਿਚ ਕਲੋਜ਼ਰ ਰਿਪੋਰਟ ਦਰਜ ਕੀਤੀ ਗਈ ਸੀ, ਜਿਸ ਦਾ ਸਖ਼ਤ ਇਤਰਾਜ਼ ਕਰਦਿਆਂ ਸ਼੍ਰੋਮਣੀ ਕਮੇਟੀ ਨੇ ਇਸ ਨੂੰ ਰੱਦ ਕਰ ਦਿੱਤਾ ਸੀ। ਸ਼੍ਰੋਮਣੀ ਕਮੇਟੀ ਨੇ ੧੭ ਜੁਲਾਈ ੨੦੧੯ ਨੂੰ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਮਤਾ ਨੰ: ੫੧੫ ਰਾਹੀਂ ਸੀਬੀਆਈ ਵੱਲੋਂ ਦਰਜ ਕੀਤੀ ਕਲੋਜ਼ਰ ਰਿਪੋਰਟ ਨੂੰ ਬਹੁਤ ਹੀ ਮੰਦਭਾਗਾ ਅਤੇ ਦੁਖਦਾਈ ਕਰਾਰ ਦਿੰਦਿਆਂ ਇਸ ਦੀ ਸਖ਼ਤ ਨਿਖੇਧੀ ਕੀਤੀ ਸੀ, ਜਦਕਿ ਸ. ਖੱਟੜਾ ਸਿੱਖ ਸੰਸਥਾ ਵਿਰੁੱਧ ਬੇ-ਬੁਨਿਆਦ ਦੋਸ਼ ਲਗਾ ਕੇ ਇਹ ਸਿੱਧ ਕਰਨ ਦਾ ਕੋਝਾ ਯਤਨ ਕਰ ਰਹੇ ਹਨ ਕਿ ਸ਼੍ਰੋਮਣੀ ਕਮੇਟੀ ਨੇ ਸੀਬੀਆਈ ਕਲੋਜ਼ਰ ਰਿਪੋਰਟ ਦੇ ਪੱਖ ਵਿਚ ਹਲਫ਼ੀਆ ਬਿਆਨ ਦਿੱਤਾ ਸੀ।

ਉਨ੍ਹਾਂ ਕਿਹਾ ਕਿ ਸੀਬੀਆਈ ਦੀ ਕਲੋਜ਼ਰ ਰਿਪੋਰਟ ਨੂੰ ਰੱਦ ਕਰਵਾਉਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਮਾਹਿਰ ਵਕੀਲਾਂ ਰਾਹੀਂ ਪ੍ਰੋਟੈਸਟ ਪਟੀਸ਼ਨ ਦਾਇਰ ਕਰਕੇ ਕਾਨੂੰਨੀ ਕਾਰਵਾਈ ਤੁਰੰਤ ਪ੍ਰਭਾਵ ਨਾਲ ਵਿੱਢ ਦਿੱਤੀ ਗਈ ਸੀ, ਜੋ ਨਿਰੰਤਰ ਜਾਰੀ ਹੈ। ਉਨ੍ਹਾਂ ਕਿਹਾ ਕਿ ਭਾਵੇਂ ਬਾਅਦ ਵਿਚ ਇਹ ਕੇਸ ਪੰਜਾਬ ਹਰਿਆਣਾ ਹਾਈਕੋਰਟ ਦੇ ਆਦੇਸ਼ਾਂ ਅਨੁਸਾਰ ਸੀਬੀਆਈ ਤੋਂ ਪੰਜਾਬ ਪੁਲਿਸ ਦੀ ਸਿੱਟ ਨੂੰ ਵਾਪਸ ਦੇ ਦਿੱਤੇ ਗਏ ਸਨ, ਪਰੰਤੂ ਸ਼੍ਰੋਮਣੀ ਕਮੇਟੀ ਸਿੱਖ ਭਾਵਨਾਵਾਂ ਨਾਲ ਜੁੜੇ ਹੋਏ ਇਨ੍ਹਾਂ ਕੇਸਾਂ ਦੀ ਲਗਾਤਾਰ ਠੋਸ ਪੈਰਵਾਈ ਕਰ ਰਹੀ ਹੈ। ਸਮੇਂ-ਸਮੇਂ ਫਰੀਦਕੋਟ ਤੋਂ ਚੰਡੀਗੜ੍ਹ ਜ਼ਿਲ੍ਹਾ ਅਦਾਲਤ ਤੇ ਪੰਜਾਬ ਹਰਿਆਣਾ ਹਾਈਕੋਰਟ ਵਿਚ ਤਬਦੀਲ ਹੋਏ ਇਨ੍ਹਾਂ ਕੇਸਾਂ ਦੀ ਸੁਣਵਾਈ ਸਮੇਂ ਸ਼੍ਰੋਮਣੀ ਕਮੇਟੀ ਵੱਲੋਂ ਹਮੇਸ਼ਾ ਹੀ ਆਪਣੇ ਵਕੀਲਾਂ ਰਾਹੀਂ ਯੋਗ ਕਾਨੂੰਨੀ ਪੈਰਵਾਈ ਕੀਤੀ ਗਈ ਹੈ।

ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਇਨ੍ਹਾਂ ਕੇਸਾਂ ਦੀ ਸੁਣਵਾਈ ਦੌਰਾਨ ਚੰਡੀਗੜ੍ਹ ਦੀ ਜ਼ਿਲ੍ਹਾ ਅਦਾਲਤ ਦੇ ਚੀਫ ਜੁਡੀਸ਼ੀਅਲ ਮੈਜਿਸਟ੍ਰੇਟ ਡਾ: ਅਮਨ ਇੰਦਰ ਸਿੰਘ ਨੇ ੭ ਮਾਰਚ ੨੦੨੪ ਨੂੰ ਪਾਸ ਕੀਤੇ ਆਰਡਰ 'ਚ ਪੰਜਾਬ ਸਰਕਾਰ ਦੀ ਸਿੱਟ ਦੇ ਮੈਂਬਰ ਸੀਆਈਏ ਫਰੀਦਕੋਟ ਦੇ ਇੰਸ: ਹਰਬੰਸ ਸਿੰਘ ਦੇ ਹਵਾਲੇ ਨਾਲ ਇਹ ਤੱਥ ਦਰਜ ਕੀਤਾ ਹੈ ਕਿ ਸਾਲ ੨੦੧੫ ਵਿਚ ਹੋਈ ਬੇਅਦਬੀ ਦੇ ਤਿੰਨ ਕੇਸਾਂ ਵਿਚ ਦੋਸ਼ੀ ਡੇਰਾ ਸਿਰਸਾ ਮੁਖੀ ਅਤੇ ਉਸ ਦੇ ਪੈਰੋਕਾਰਾਂ ਦੇ ਖਿਲਾਫ਼ ਮੁਕੱਦਮਾ ਚਲਾਉਣ ਦੀ ਮਨਜ਼ੂਰੀ ਪੰਜਾਬ ਸਰਕਾਰ ਦੇ ਗ੍ਰਹਿ ਅਤੇ ਨਿਆਂ ਮਾਮਲੇ ਵਿਭਾਗ ਪਾਸ ਲੰਬਿਤ ਪਈ ਹੈ। ਉਨ੍ਹਾਂ ਕਿਹਾ ਕਿ ਇਸ ਤੱਥ ਤੋਂ ਸਪੱਸ਼ਟ ਹੁੰਦਾ ਹੈ ਕਿ ਮੌਜੂਦਾ ਮੁੱਖ ਮੰਤਰੀ ਭਗਵੰਤ ਮਾਨ ਦੀ ਅਗਵਾਈ ਵਾਲੀ ਪੰਜਾਬ ਸਰਕਾਰ ਡੇਰਾ ਸਿਰਸਾ ਮੁਖੀ ਅਤੇ ਉਸ ਦੇ ਪੈਰੋਕਾਰਾਂ ਦੀ ਪੁਸ਼ਤਪਨਾਹੀ ਕਰ ਰਹੀ ਹੈ। ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਬੇਅਦਬੀ ਮਾਮਲੇ ਵਿਚ ਦੋਸ਼ੀ ਪ੍ਰਦੀਪ ਕਲੇਰ ਨੂੰ ਗ੍ਰਿਫ਼ਤਾਰੀ ਤੋਂ ਕੁਝ ਸਮੇਂ ਬਾਅਦ ਹੀ ਉਸ ਦੀ ਜ਼ਮਾਨਤ ਹੋ ਜਾਣਾ ਅਤੇ ਉਸ ਨੂੰ ਸਰਕਾਰੀ ਗਵਾਹ ਬਣਾਉਣਾ ਵੀ ਸਰਕਾਰ ਦੀ ਮਨਸ਼ਾ ਨੂੰ ਦਰਸਾਉਂਦਾ ਹੈ। ਉਨ੍ਹਾਂ ਸਿੱਖ ਸੰਗਤ ਨੂੰ ਅਪੀਲ ਕੀਤੀ ਕਿ ਸਿੱਖ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਖਿਲਾਫ਼ ਸਿਰਜੇ ਜਾ ਰਹੇ ਗਲਤ ਬਿਰਤਾਂਤ ਤੋਂ ਸੁਚੇਤ ਰਹਿਣ।੫ ਅਗਸਤ

# ਐਡਵੋਕੇਟ ਧਾਮੀ ਨੇ ਬੇਅਦਬੀ ਮਾਮਲਿਆਂ 'ਚ ਮੁੱਖ ਮੰਤਰੀ ਭਗਵੰਤ ਮਾਨ ਨੂੰ ਕੀਤੇ ਤਿੱਖੇ ਸਵਾਲ

## ਰਾਮ ਰਹੀਮ ਤੇ ਪ੍ਰਦੀਪ ਕਲੇਰ ਨੂੰ ਬਚਾ ਰਹੀ ਹੈ ਪੰਜਾਬ ਸਰਕਾਰ- ਐਡਵੋਕੇਟ ਧਾਮੀ

## ਕਿਹਾ: ਸਾਬਕਾ ਆਈਜੀ ਖੱਟੜਾ ਗੈਰ ਜਿੰਮੇਵਾਰਾਨਾ ਬਿਆਨਬਾਜ਼ੀ ਨਾ ਕਰਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਾਲ ੨੦੧੫ 'ਚ ਬਰਗਾੜੀ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੇ ਮਾਮਲਿਆਂ ਵਿਚ ਹੁਣ ਤੱਕ ਦੋਸ਼ੀਆਂ ਦੀ ਪੁਸ਼ਤਪਨਾਹੀ ਕਰਨ ਲਈ ਪੰਜਾਬ ਦੇ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਨੂੰ ਤਿੱਖੇ ਸਵਾਲ ਕੀਤੇ ਹਨ। ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪ੍ਰੈੱਸ ਨੂੰ ਸੰਬੋਧਨ ਕਰਦਿਆਂ ਐਡਵੋਕੇਟ ਧਾਮੀ ਨੇ ਆਖਿਆ ਕਿ ਪੰਜਾਬ ਦੀ ਭਗਵੰਤ ਮਾਨ ਸਰਕਾਰ ਜਿਥੇ ਬੇਅਦਬੀ ਦੇ ਮੁੱਖ ਦੋਸ਼ੀ ਪ੍ਰਦੀਪ ਕਲੇਰ ਨੂੰ ਬਚਾ ਰਹੀ ਹੈ, ਉਥੇ ਹੀ ਗੁਰਮੀਤ ਰਾਮ ਰਹੀਮ ਅਤੇ ਹਨੀਪ੍ਰੀਤ ਦਾ ਨਾਂ ਸਾਹਮਣੇ ਆਉਣ ਦੇ ਬਾਵਜੂਦ ਵੀ ਉਨ੍ਹਾਂ ਦੀ ਗ੍ਰਿਫ਼ਤਾਰੀ ਲਈ ਕਾਰਵਾਈ ਤੋਂ ਭੱਜ ਰਹੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਇਸ ਸੰਜੀਦਾ ਮਾਮਲੇ ਵਿਚ ਪੰਜਾਬ ਦੇ ਮੁੱਖ ਮੰਤਰੀ ਨੂੰ ਪੱਤਰ ਲਿਖ ਕੇ ਮੁਲਾਕਾਤ ਦਾ ਸਮਾਂ ਮੰਗੇਗੀ ਅਤੇ ਜੇਕਰ ਉਨ੍ਹਾਂ ਵੱਲੋਂ ਹਾਂ ਪੱਖੀ ਹੁੰਗਾਰਾ ਨਾ ਭਰਿਆ ਗਿਆ ਤਾਂ ਪੰਜਾਬ ਦੇ ਰਾਜਪਾਲ ਤੱਕ ਪਹੁੰਚ ਕਰਨ ਤੋਂ ਇਲਾਵਾ ਲੋੜੀਂਦੀ ਕਾਨੂੰਨੀ ਕਾਰਵਾਈ ਵੀ ਕੀਤੀ ਜਾਵੇਗੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪੰਜਾਬ ਸਰਕਾਰ ਨੂੰ ਸਵਾਲਾਂ ਦੇ ਘੇਰੇ ਵਿਚ ਲੈਂਦਿਆਂ ਕਿਹਾ ਕਿ ਬੇਅਦਬੀ ਮਾਮਲੇ ਦੇ ਮੁੱਖ ਦੋਸ਼ੀ ਪ੍ਰਦੀਪ ਕਲੇਰ ਵੱਲੋਂ ਡੇਰਾ ਸਿਰਸਾ ਮੁਖੀ ਗੁਰਮੀਤ ਰਾਮ ਰਹੀਮ ਅਤੇ ਹਨੀਪ੍ਰੀਤ ਦੇ ਦੋਸ਼ੀ ਹੋਣ ਬਾਰੇ ਅਦਾਲਤ ਵਿਚ ਦਿੱਤੇ ਬਿਆਨਾਂ ਦੇ ਬਾਵਜੂਦ ਵੀ ਇਨ੍ਹਾਂ ਦੋਹਾਂ ਨੂੰ ਹੁਣ ਤੱਕ ਗ੍ਰਿਫ਼ਤਾਰ ਨਹੀਂ ਕੀਤਾ ਗਿਆ। ਇਸ ਤੋਂ ਇਲਾਵਾ ਪੰਜਾਬ ਸਰਕਾਰ ਦੇ ਗ੍ਰਹਿ ਵਿਭਾਗ ਵੱਲੋਂ ਰਾਮ ਰਹੀਮ ਤੇ ਹੋਰ ਦੋਸ਼ੀਆਂ ਵਿਰੁੱਧ ਮੁਕੱਦਮਾ ਚਲਾਉਣ ਲਈ ਪ੍ਰਵਾਨਗੀ ਵੀ ਨਹੀਂ ਦਿੱਤੀ ਜਾ ਰਹੀ। ਉਨ੍ਹਾਂ ਆਖਿਆ ਕਿ ਪ੍ਰਦੀਪ ਕਲੇਰ ਦਾ ਨਾਂ ਬੇਅਦਬੀ ਨਾਲ ਸਬੰਧਤ ਤਿੰਨ ਕੇਸਾਂ ਵਿਚ ਸ਼ਾਮਲ ਹੋਣ ਤੋਂ ਬਾਅਦ ਵੀ ਕੇਵਲ ਇਕ ਮਾਮਲੇ ਵਿਚ ਹੀ ਗ੍ਰਿਫ਼ਤਾਰੀ ਕੀਤੀ ਗਈ, ਜਦਕਿ ਦੂਜੇ ਦੋ ਮਾਮਲਿਆਂ ਵਿਚ ਅਦਾਲਤ ਵੱਲੋਂ

ਭਗੌੜਾ ਕਰਾਰ ਹੋਣ ਦੇ ਬਾਵਜੂਦ ਵੀ ਉਸ ਨੂੰ ਗ੍ਰਿਫ਼ਤਾਰ ਨਹੀਂ ਕੀਤਾ ਗਿਆ। ਇਸ ਤੋਂ ਸਾਫ਼ ਸਿੱਧ ਹੁੰਦਾ ਹੈ ਕਿ ਭਗਵੰਤ ਮਾਨ ਸਰਕਾਰ ਬੇਅਦਬੀ ਮਾਮਲੇ 'ਤੇ ਕੇਵਲ ਰਾਜਨੀਤੀ ਕਰ ਰਹੀ ਹੈ ਅਤੇ ਦੋਸ਼ੀਆਂ ਨੂੰ ਬਚਾਉਣ ਅਤੇ ਟੂਲ ਵਜੋਂ ਵਰਤਣ 'ਤੇ ਲੱਗੀ ਹੋਈ ਹੈ। ਐਡਵੋਕੇਟ ਧਾਮੀ ਨੇ ਪੱਤਰਕਾਰਾਂ ਨੂੰ ਪ੍ਰਦੀਪ ਕਲੇਰ ਵਿਰੁੱਧ ਦਰਜ ਤਿੰਨ ਐਫਆਈਆਰ ਦੀਆਂ ਕਾਪੀਆਂ ਅਤੇ ਅਦਾਲਤੀ ਹੁਕਮ ਵਿਖਾਉਂਦਿਆਂ ਸਵਾਲ ਕੀਤਾ ਕਿ ਕੀ ਭਗਵੰਤ ਮਾਨ ਇਸ ਦਾ ਜਵਾਬ ਦੇਣਗੇ ਕਿ ਮੁੱਖ ਦੋਸ਼ੀ ਨੂੰ ਜਮਾਨਤ 'ਤੇ ਰਿਹਾਅ ਕਰਕੇ ਅਜ਼ਾਦ ਕਿਉਂ ਕੀਤਾ ਗਿਆ। ਉਨ੍ਹਾਂ ਮੰਗ ਕੀਤੀ ਕਿ ਬੇਅਦਬੀ ਦੇ ਇਨ੍ਹਾਂ ਸਾਰੇ ਦੋਸ਼ੀਆਂ ਨੂੰ ਤੁਰੰਤ ਗ੍ਰਿਫ਼ਤਾਰ ਕੀਤਾ ਜਾਵੇ। ਐਡਵੋਕੇਟ ਧਾਮੀ ਨੇ ਸਾਬਕਾ ਆਈਜੀ ਰਣਬੀਰ ਸਿੰਘ ਖੱਟੜਾ ਵੱਲੋਂ ਬੇਅਦਬੀ ਮਾਮਲਿਆਂ ਵਿਚ ਕੀਤੀ ਜਾ ਰਹੀ ਗੈਰ ਜਿੰਮੇਵਾਰਾਨਾ ਬਿਆਨਬਾਜ਼ੀ ਦੀ ਵੀ ਕਰੜੀ ਨਿੰਦਾ ਕੀਤੀ। ਉਨ੍ਹਾਂ ਆਖਿਆ ਕਿ ਸਾਬਕਾ ਸਿੱਟ ਮੁਖੀ ਸ. ਖੱਟੜਾ ਝੂਠੀ ਇਲਜਾਮਬਾਜ਼ੀ ਕਰਕੇ ਸਿੱਖ ਸੰਸਥਾ ਨੂੰ ਬਦਨਾਮ ਕਰ ਰਹੇ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਕਦੇ ਵੀ ਸੀਬੀਆਈ ਦੀ ਕਲੋਜ਼ਰ ਰਿਪੋਰਟ ਦੇ ਹੱਕ ਵਿਚ ਨਹੀਂ ਰਹੀ, ਸਗੋਂ ਇਸ ਦੇ ਵਿਰੁੱਧ ੧੭ ਜੁਲਾਈ ੨੦੧੯ ਨੂੰ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਮਤਾ ਪਾਸ ਕਰਕੇ ਇਸ ਰਿਪੋਰਟ ਨੂੰ ਰੱਦ ਕਰ ਦਿੱਤਾ ਗਿਆ ਸੀ ਅਤੇ ਕਾਨੂੰਨੀ ਕਾਰਵਾਈ ਆਰੰਭ ਦਿੱਤੀ ਸੀ। ਇਸ ਸਬੰਧ ਵਿਚ ਅੱਜ ਤੱਕ ਸ਼੍ਰੋਮਣੀ ਕਮੇਟੀ ਕਾਨੂੰਨੀ ਲੜਾਈ ਲੜ ਰਹੀ ਹੈ। ਇਸ ਦੇ ਨਾਲ ਹੀ ਗੁਰਮੀਤ ਰਾਮ ਰਹੀਮ ਵਿਰੁੱਧ ਵੀ ਸ਼੍ਰੋਮਣੀ ਕਮੇਟੀ ਨੇ ਧਿਰ ਬਣਨ ਲਈ ਹਾਈਕੋਰਟ ਅੰਦਰ ਪਟੀਸ਼ਨ ਦਾਇਰ ਕੀਤੀ ਹੋਈ ਹੈ, ਜਿਸ ਦੀ ਅਗਲੀ ਤਰੀਕ ੯ ਅਗਸਤ ੨੦੨੪ ਨੂੰ ਨਿਰਧਾਰਤ ਹੈ। ਸ਼੍ਰੋਮਣੀ ਕਮੇਟੀ ਵੱਲੋਂ ਰਾਮ ਰਹੀਮ ਨੂੰ ਸਰਕਾਰ ਵੱਲੋਂ ਬਾਰ-ਬਾਰ ਪੈਰੋਲ ਅਤੇ ਫਰਲੋ ਰੋਕਣ ਲਈ ਵੀ ਵੱਖਰੇ ਤੌਰ 'ਤੇ ਹਾਈਕੋਰਟ ਵਿਚ ਕਾਨੂੰਨੀ ਲੜਾਈ ਲੜੀ ਜਾ ਰਹੀ ਹੈ।

ਉਨ੍ਹਾਂ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਨੂੰ ਕਿਹਾ ਕਿ ਉਹ ਬੇਅਦਬੀ ਮਾਮਲਿਆਂ ਵਿਚ ਆਪਣੀ ਬਣਦੀ ਭੂਮਿਕਾ ਨਿਭਾਉਣ ਨਾ ਕਿ ਰਾਜਨੀਤੀ ਕਰਨ। ਐਡਵੋਕੇਟ ਧਾਮੀ ਨੇ ਮੁੱਖ ਮੰਤਰੀ ਸ਼੍ਰੋਮਣੀ ਕਮੇਟੀ ਵਫ਼ਦ ਨਾਲ ਮਿਲਣ ਲਈ ਸਮਾਂ ਕੱਢਣ ਲਈ ਵੀ ਕਿਹਾ। ਉਨ੍ਹਾਂ ਆਖਿਆ ਕਿ ਪੰਜਾਬ ਸਰਕਾਰ ਨੂੰ ਹੁਣ ਬੇਅਦਬੀ ਮਾਮਲਿਆਂ ਵਿਚ ਰਾਜਨੀਤੀ ਨਹੀਂ ਕਰਨ ਦਿੱਤੀ ਜਾਵੇਗੀ ਅਤੇ ਸਰਕਾਰ ਨੂੰ ਜਵਾਬਦੇਹੀ ਤੋਂ ਭੱਜਣ ਨਹੀਂ ਦਿੱਤਾ ਜਾਵੇਗਾ। ਇਸ ਮੌਕੇ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਅਮਰਜੀਤ ਸਿੰਘ ਬੰਡਾਲਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਕੁਲਦੀਪ ਸਿੰਘ ਰੋਡੇ, ਸ. ਜਸਵਿੰਦਰ ਸਿੰਘ ਜੱਸੀ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਆਦਿ ਹਾਜ਼ਰ ਸਨ।*੭ ਅਗਸਤ*

# ਸ. ਬਲਬੀਰ ਸਿੰਘ ਦੇ ਅਕਾਲ ਚਲਾਣੇ ਤੇ ਐਡਵੋਕੇਟ ਧਾਮੀ ਨੇ ਕੀਤਾ ਦੁੱਖ ਪ੍ਰਗਟ

ਅੰਮ੍ਰਿਤਸਰ- ਬੀਤੇ ਦਿਨੀਂ ਲੰਗਰ ਸ੍ਰੀ ਗੁਰੂ ਰਾਮਦਾਸ ਜੀ, ਸਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਵਿਖੇ ਸੇਵਾ ਕਰਦਿਆਂ ਆਲੂਆਂ ਵਾਲੇ ਉੱਬਲਦੇ ਪਾਣੀ ਦੇ ਕੜਾਹੇ ਵਿੱਚ ਡਿੱਗਣ ਨਾਲ ਝੁਲਸੇ ਸ. ਬਲਬੀਰ ਸਿੰਘ ਵਾਸੀ ਧਾਰੀਵਾਲ ਗੁਰਦਾਸਪੁਰ ਦੇ ਅਕਾਲ ਚਲਾਣਾ ਕਰ ਜਾਣ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਸ. ਬਲਬੀਰ ਸਿੰਘ ਪਿਛਲੇ ਲੰਮੇ ਸਮੇਂ ਤੋਂ ਹਫ਼ਤੇ ਵਿੱਚ ਦੋ ਵਾਰ ਸ੍ਰੀ ਹਰਿਮੰਦਰ ਸਾਹਿਬ ਆ ਕੇ ਲੰਗਰ ਵਿੱਚ ਸੇਵਾ ਕਰਦੇ ਸਨ, ਪਰ ਅਚਾਨਕ ਸੇਵਾ ਕਰਦਿਆਂ ਉਨ੍ਹਾਂ ਨਾਲ ਹਾਦਸਾ ਵਾਪਰ ਗਿਆ। ਉਨ੍ਹਾਂ ਨੂੰ ਇਲਾਜ ਲਈ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਗੁਰੂ ਰਾਮਦਾਸ ਜੀ ਹਸਪਤਾਲ ਵਿਖੇ ਦਾਖਲ

*(ਬਾਕੀ ਪੰਨਾ ੨੭ 'ਤੇ)*



ਬੇਅਦਬੀ ਮਾਮਲਿਆਂ ਸਬੰਧੀ ਪ੍ਰੈਸ ਕਾਨਫਰੰਸ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਨਾਲ ਹਨ ਸ਼੍ਰੋਮਣੀ ਕਮੇਟੀ ਦੇ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਅਮਰਜੀਤ ਸਿੰਘ ਬੰਡਾਲਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ ਤੇ ਸ. ਬਲਵਿੰਦਰ ਸਿੰਘ ਕਾਹਲਵਾਂ। (7 ਅਗਸਤ)



ਓਲੰਪਿਕ 'ਚ ਕਾਂਸੇ ਦਾ ਤਗ਼ਮਾ ਜਿੱਤਣ ਬਾਅਦ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਤਮਸਤਕ ਹੋਏ ਭਾਰਤੀ ਹਾਕੀ ਟੀਮ ਦੇ ਖਿਡਾਰੀਆਂ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ ਤੇ ਸ. ਸ਼ਾਹਬਾਜ਼ ਸਿੰਘ। (11 ਅਗਸਤ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਉਪਰੰਤ ਚੀਫ ਜਸਟਿਸ ਡੀ ਵਾਈ ਚੰਦਰਚੂੜ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਸਕੱਤਰ ਸ. ਪ੍ਰਤਾਪ ਸਿੰਘ, ਨਾਲ ਹਨ ਡਿਪਟੀ ਕਮਿਸ਼ਨਰ ਅੰਮ੍ਰਿਤਸਰ ਸ੍ਰੀ ਘਨਸ਼ਾਮ ਥੋਰੀ, ਪੁਲਿਸ ਕਮਿਸ਼ਨਰ ਸ. ਰਣਜੀਤ ਸਿੰਘ ਢਿੱਲੋਂ ਤੇ ਹੋਰ। (10 ਅਗਸਤ)



ਗੁਰਦੁਆਰਾ ਚੋਣ ਕਮਿਸ਼ਨਰ ਨੂੰ ਸ਼੍ਰੋਮਣੀ ਕਮੇਟੀ ਦੀਆ ਚੋਣਾ ਲਈ ਵੋਟਾਂ ਪਾਰਦਰਸ਼ੀ ਤਰੀਕੇ ਨਾਲ ਬਨਾਉਣ ਲਈ ਅਧਿਕਾਰੀਆਂ ਨੂੰ ਹਦਾਇਤਾਂ ਜਾਰੀ ਕਰਨ ਲਈ ਮੰਗ ਪੱਤਰ ਸੌਂਪਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਤੇ ਸਕੱਤਰ ਸ. ਪ੍ਰਤਾਪ ਸਿੰਘ। (13 ਅਗਸਤ)



ਸ੍ਰੀ ਦਰਬਾਰ ਸਾਹਿਬ ਤੇ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ ਨੂੰ ਆਉਂਦੇ ਰਸਤਿਆਂ 'ਤੇ ਬੂਟੇ ਲਗਾਉਣ ਦੀ ਸੇਵਾ ਆਰੰਭ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੈਨੇਜਰ ਸ. ਹਰਪ੍ਰੀਤ ਸਿੰਘ, ਬਾਬਾ ਕਸ਼ਮੀਰ ਸਿੰਘ ਭੂਰੀਵਾਲੇ, ਬਾਬਾ ਸੁਖਵਿੰਦਰ ਸਿੰਘ ਭੂਰੀਵਾਲੇ ਤੇ ਹੋਰ। (13 ਅਗਸਤ)



ਸੰਨ 1947 ਦੀ ਵੰਡ ਦੌਰਾਨ ਜਾਨਾਂ ਗਵਾਉਣ ਵਾਲੇ ਲੱਖਾਂ ਪੰਜਾਬੀਆਂ ਦੀ ਯਾਦ 'ਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਕਰਵਾਏ ਗਏ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਜਥੇਦਾਰ ਗਿਆਨੀ ਰਘਬੀਰ ਸਿੰਘ, ਹਾਜ਼ਰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸਾਹਿਬਾਨ, ਅਧਿਕਾਰੀ ਤੇ ਸੰਗਤਾਂ। (16 ਅਗਸਤ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ: ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਕਮੇਟੀ ਮੈਂਬਰਾਨ ਤੇ ਅਧਿਕਾਰੀ। (16 ਅਗਸਤ)



ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ 450 ਸਾਲਾ ਸ਼ਤਾਬਦੀ ਦੇ ਸਮਾਗਮਾਂ ਦੀਆਂ ਤਿਆਰੀਆਂ ਸਬੰਧੀ ਇਕੱਤਰਤਾ ਵਿਚ ਸ਼ਾਮਲ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਸ. ਗੁਰਬਚਨ ਸਿੰਘ ਕਰਮੂੰਵਾਲਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ ਅਧਿਕਾਰੀ। (20 ਅਗਸਤ)



ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਪੁਰਬ ਤੇ ਚੌਥੇ ਪਾਤਸ਼ਾਹ ਜੀ ਦੇ ਪ੍ਰਕਾਸ਼ ਗੁਰਪੁਰਬ ਸਮਾਗਮਾਂ ਸਬੰਧੀ ਸਭਾ-ਸੁਸਾਇਟੀਆਂ ਨਾਲ ਇੱਕਤਰਤਾ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਹਾਜ਼ਰ ਸਕੱਤਰ ਸ. ਪ੍ਰਤਾਪ ਸਿੰਘ ਅਤੇ ਪ੍ਰਮੁੱਖ ਸ਼ਖ਼ਸੀਅਤਾਂ। (27 ਅਗਸਤ)



ਦੋਹਾ ਪੁਲਿਸ ਵੱਲੋਂ ਵਾਪਸ ਕੀਤੇ ਗਏ ਪਾਵਨ ਸਰੂਪ ਸ੍ਰੀ ਗੁਰੂ ਰਾਮਦਾਸ ਅੰਤਰਰਾਸ਼ਟਰੀ ਹਵਾਈ ਅੱਡਾ, ਸ੍ਰੀ ਅੰਮ੍ਰਿਤਸਰ ਪਹੁੰਚਣ 'ਤੇ ਸਬੰਧਤ ਵਿਅਕਤੀਆਂ ਪਾਸੋਂ ਪ੍ਰਾਪਤ ਕਰਕੇ ਪਾਲਕੀ ਸਾਹਿਬ ਵਾਲੀ ਗੱਡੀ ਰਾਹੀਂ ਮਰਯਾਦਾ ਅਤੇ ਸਤਿਕਾਰ ਸਹਿਤ ਗੁਰਦੁਆਰਾ ਬਾਬਾ ਗੁਰਬਖਸ਼ ਸਿੰਘ ਵਿਖੇ ਸੁਸ਼ੋਭਿਤ ਕੀਤੇ ਗਏ। (29 ਅਗਸਤ)




(1) ਸ਼੍ਰੋਮਣੀ ਕਮੇਟੀ ਵੱਲੋਂ ਤੀਸਰੇ ਤੇ ਚੌਥੇ ਪਾਤਸ਼ਾਹ ਨਾਲ ਸਬੰਧਤ ਸ਼ਤਾਬਦੀ ਨੂੰ ਸਮਰਪਿਤ ਖ਼ਾਲਸਾ ਕਾਲਜ ਸ੍ਰੀ ਅੰਮ੍ਰਿਤਸਰ ਵਿਖੇ ਕਰਵਾਏ ਗਏ ਸੈਮੀਨਾਰ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਪਰਵਿੰਦਰਪਾਲ ਸਿੰਘ, ਰਿਟਾ. ਪ੍ਰੋ. ਡਾ. ਹਰਭਜਨ ਸਿੰਘ ਡੇਹਰਾਦੂਨ, ਪ੍ਰੋ. ਡਾ. ਪਰਮਵੀਰ ਸਿੰਘ, ਪ੍ਰਿੰ. ਡਾ. ਮਹਿਲ ਸਿੰਘ ਤੇ ਪ੍ਰਿੰ. ਡਾ. ਇੰਦਰਜੀਤ ਸਿੰਘ ਗੋਗੋਆਣੀ। (2) ਸਿੰਘ ਸਾਹਿਬ ਗਿਆਨੀ ਪਰਵਿੰਦਰਪਾਲ ਸਿੰਘ ਨੂੰ ਸਨਮਾਨਿਤ ਕਰਦੇ ਹੋਏ ਪ੍ਰਧਾਨ ਸਾਹਿਬ ਤੇ ਮੈਂਬਰਾਨ (3) ਸੈਮੀਨਾਰ ਵਿਚ ਸ਼ਾਮਲ ਸਿੱਖ ਬੁੱਧੀਜੀਵੀ ਤੇ ਸਰੋਤੇ। (30 ਅਗਸਤ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਉਪਰੰਤ ਪੰਜਾਬ ਦੇ ਰਾਜਪਾਲ ਸ੍ਰੀ ਗੁਲਾਬ ਚੰਦ ਕਟਾਰੀਆ ਤੇ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਨੂੰ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ ਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ. ਨਰਿੰਦਰ ਸਿੰਘ ਤੇ ਹੋਰ। (31 ਅਗਸਤ)



ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਦੀ ਦੇ ਜੋਤੀ ਜੋਤਿ ਦਿਵਸ ਦੇ 450 ਸਾਲਾ ਸ਼ਤਾਬਦੀ ਸਮਾਗਮਾਂ ਵਿੱਚ ਸ਼ਮੂਲੀਅਤ ਕਰਨ ਲਈ ਪੰਜਾਬ ਦੇ ਰਾਜਪਾਲ ਸ੍ਰੀ ਗੁਲਾਬ ਚੰਦ ਕਟਾਰੀਆ ਨੂੰ ਰਸਮੀ ਤੌਰ ਉੱਤੇ ਸੱਦਾ ਪੱਤਰ ਦਿੰਦੇ ਹੋਏ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ, ਸ. ਅਲਵਿੰਦਰਪਾਲ ਸਿੰਘ ਪੱਖੋਕੇ ਤੇ ਸ. ਸੁਰਜੀਤ ਸਿੰਘ ਭਿੱਟੇਵੱਡ। (3 ਸਤੰਬਰ)





ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ 450 ਸਾਲਾ ਸ਼ਤਾਬਦੀ ਸਬੰਧੀ ਗੁਰਦੁਆਰਾ ਸੰਨ੍ਹ ਸਾਹਿਬ ਬਾਸਰਕੇ ਗਿੱਲਾਂ ਤੋਂ ਗੁ: ਸ੍ਰੀ ਬਾਉਲੀ ਸਾਹਿਬ, ਸ੍ਰੀ ਗੋਇੰਦਵਾਲ ਸਾਹਿਬ ਲਈ ਸਜਾਏ ਗਏ ਨਗਰ ਕੀਰਤਨ ਦੀ ਆਰੰਭਤਾ ਸਮੇਂ ਹਾਜ਼ਰ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸਾਬਕਾ ਮੰਤਰੀ ਸ. ਗੁਲਜ਼ਾਰ ਸਿੰਘ ਰਣੀਕੇ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ, ਸ. ਗੁਰਿੰਦਰਪਾਲ ਸਿੰਘ ਲਾਲੀ ਰਣੀਕੇ, ਭਾਈ ਮਨਜੀਤ ਸਿੰਘ, ਬਾਬਾ ਅਵਤਾਰ ਸਿੰਘ ਧੱਤਲ, ਬਾਬਾ ਜਗਤਾਰ ਸਿੰਘ ਕਾਰਸੇਵਾ ਤਰਨ ਤਾਰਨ, ਬਾਬਾ ਸੁਖਵਿੰਦਰ ਸਿੰਘ ਕਾਰਸੇਵਾ ਭੂਰੀਵਾਲੇ, ਬਾਬਾ ਅਮਰੀਕ ਸਿੰਘ, ਬਾਬਾ ਗੁਰਪ੍ਰੀਤ ਸਿੰਘ ਖਡੂਰ ਸਾਹਿਬ, ਬਾਬਾ ਸੁੱਖਾ ਸਿੰਘ ਸਰਹਾਲੀ, ਅਕਾਲੀ ਆਗੂ ਸ. ਰਾਜਵਿੰਦਰ ਸਿੰਘ ਰਾਜਾਲਦੇਹ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਧਰਮ ਪ੍ਰਚਾਰ ਕਮੇਟੀ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਸੰਗਤਾਂ ਦਾ ਵਿਸ਼ਾਲ ਇਕੱਠ। (1 ਸਤੰਬਰ)

(ਪੰਨਾ ੧੮ ਦਾ ਬਾਕੀ)

ਕਰਵਾਇਆ ਗਿਆ ਸੀ ਅਤੇ ਇਲਾਜ ਦੌਰਾਨ ਉਹ ਚਲਾਣਾ ਕਰ ਗਏ। ਐਡੋਵੋਕੇਟ ਧਾਮੀ ਨੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਦਿਆਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿੱਛੜੀ ਰੂਹ ਨੂੰ ਆਪਣੇ ਚਰਨਾਂ ਵਿੱਚ ਨਿਵਾਸ ਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਬਖਸ਼ਣ। ੧੦ ਅਗਸਤ

# ਗੁਰਦੁਆਰਾ ਚੋਣ ਕਮਿਸ਼ਨ ਯੋਗ ਸਿੱਖ ਵੋਟਰਾਂ ਦੀ ਹੀ ਰਜਿਸਟ੍ਰੇਸ਼ਨ ਯਕੀਨੀ ਬਣਾਵੇ- ਐਡਵੋਕੇਟ ਧਾਮੀ

## ਸੰਗਤ ਵੱਲੋਂ ਪੁੱਜੀਆਂ ਸ਼ਿਕਾਇਤਾਂ ਦੇ ਅਧਾਰ 'ਤੇ ਗੁਰਦੁਆਰਾ ਚੋਣ ਕਮਿਸ਼ਨ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀਆਂ ਆਮ ਚੋਣਾਂ ਲਈ ਬਣ ਰਹੀਆਂ ਵੋਟਾਂ ਨੂੰ ਪਾਰਦਰਸ਼ੀ ਅਤੇ ਯੋਗ ਸਿੱਖ ਵੋਟਰਾਂ ਦੀ ਰਜਿਸਟ੍ਰੇਸ਼ਨ ਯਕੀਨੀ ਬਣਾਉਣ ਲਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮੁੱਖ ਕਮਿਸ਼ਨਰ ਗੁਰਦੁਆਰਾ ਚੋਣਾਂ ਜਸਟਿਸ ਐੱਸ ਐੱਸ ਸਾਰੋਂ ਨੂੰ ਪੱਤਰ ਲਿਖਿਆ ਹੈ। ਐਡਵੋਕੇਟ ਧਾਮੀ ਨੇ ਇਸ ਗੱਲ ਦਾ ਸਖ਼ਤ ਇਤਰਾਜ਼ ਪ੍ਰਗਟਾਇਆ ਕਿ ਪੰਜਾਬ ਸਰਕਾਰ ਵੱਲੋਂ ਗੁਰਦੁਆਰਾ ਚੋਣਾਂ ਲਈ ਰਜਿਸਟ੍ਰੇਸ਼ਨ ਵਾਸਤੇ ਨਿਰਧਾਰਤ ਨਿਯਮਾਂ ਦੀ ਅਣਦੇਖੀ ਕੀਤੀ ਜਾ ਰਹੀ ਹੈ। ਉਨ੍ਹਾਂ ਕਿਹਾ ਕਿ ਪੰਜਾਬ ਦੇ ਵੱਖ-ਵੱਖ ਇਲਾਕਿਆਂ ਵਿੱਚੋਂ ਸੰਗਤ ਵੱਲੋਂ ਸ਼ਿਕਾਇਤਾਂ ਅਤੇ ਜਾਣਕਾਰੀ ਦਿੱਤੀ ਗਈ ਹੈ ਕਿ ਵੋਟਾਂ ਬਣਾਉਣ ਵਾਲੇ ਸਰਕਾਰ ਦੇ ਕਰਮਚਾਰੀ ਲੋਕ ਸਭਾ ਅਤੇ ਵਿਧਾਨ ਸਭਾ ਦੀਆਂ ਵੋਟਰ ਲਿਸਟਾਂ ਵਿੱਚੋਂ ਬਿਨਾਂ ਤਸਦੀਕ ਕੀਤਿਆਂ ਆਪਣੇ ਤੌਰ 'ਤੇ ਹੀ ਨਾਮ ਚੁੱਕ ਕੇ ਨਿਯਮਾਂ ਨੂੰ ਅਣਦੇਖਾ ਕਰਦਿਆਂ ਵੋਟਰ ਬਣਾ ਰਹੇ ਹਨ। ਇਸ ਤਹਿਤ ਅੰਮ੍ਰਿਤਧਾਰੀ ਤੇ ਸਾਬਤ ਸੂਰਤ ਸਿੱਖ ਦੀ ਸ਼ਰਤ ਦੀ ਉਲੰਘਣਾ ਹੋਣ ਦਾ ਖ਼ਦਸ਼ਾ ਹੈ।

ਐਡਵੋਕੇਟ ਧਾਮੀ ਨੇ ਜਸਟਿਸ ਸਾਰੋਂ ਨੂੰ ਲਿਖਿਆ ਕਿ ਉਹ ਇਸ ਮਾਮਲੇ ਵਿੱਚ ਸਖ਼ਤ ਆਦੇਸ਼ ਜਾਰੀ ਕਰਨ, ਤਾਂ ਜੋ ਇਹ ਯਕੀਨੀ ਬਣ ਸਕੇ ਕਿ ਕਿਸੇ ਵੀ ਗੈਰ ਸਿੱਖ ਅਤੇ ਪਤਿਤ ਦੀ ਵੋਟ ਨਾ ਬਣੇ। ਉਨ੍ਹਾਂ ਕਿਹਾ ਕਿ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਲਈ ਮੈਂਬਰ ਚੁਣਨ ਵਾਸਤੇ ਨਿਯਮਾਂ ਅਨੁਸਾਰ ਵੋਟਰ ਰਜਿਸਟ੍ਰੇਸ਼ਨ ਯਕੀਨੀ ਬਣਾਉਣਾ ਗੁਰਦੁਆਰਾ ਚੋਣ ਕਮਿਸ਼ਨ ਦਾ ਮੁੱਢਲਾ ਫ਼ਰਜ਼ ਹੈ ਅਤੇ ਸੰਗਤ ਦੇ ਇਤਰਾਜ਼ਾਂ ਤੇ ਖ਼ਦਸ਼ਿਆਂ ਵੱਲ ਕਮਿਸ਼ਨ ਉਚੇਚੇ ਤੌਰ 'ਤੇ ਧਿਆਨ ਕੇਂਦ੍ਰਿਤ ਕਰੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਜਸਟਿਸ ਸਾਰੋਂ ਨੂੰ ਇਹ ਵੀ ਕਿਹਾ ਕਿ ਸਿੱਖ ਤੇ ਸਾਬਤ ਸੂਰਤ ਵੋਟਰਾਂ ਤੱਕ ਪਹੁੰਚ ਨੂੰ ਵਿਧੀਵਤ ਕਰਨ ਲਈ ਆਦੇਸ਼ ਦੇਣ ਅਤੇ ਹਰ ਵੋਟਰ ਦੀ ਪਛਾਣ ਤਸਦੀਕ ਕਰਨ ਦੇ ਨਾਲ-ਨਾਲ ਉਹ ਦੀ ਤਾਜ਼ਾ ਫੋਟੋ ਫ਼ਾਰਮ ਨਾਲ ਲੈ ਕੇ ਹੀ ਵੋਟਾਂ ਬਣਾਈਆਂ ਜਾਣ।੧੦ ਅਗਸਤ

# ਭਾਰਤ ਦੇ ਚੀਫ ਜਸਟਿਸ ਡੀ ਵਾਈ ਚੰਦਰਚੂੜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

## ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤਾ ਸਵਾਗਤ

### ਸੋਸ਼ਲ ਮੀਡੀਆ 'ਤੇ ਸਿੱਖਾਂ ਵਿਰੁੱਧ ਨਫ਼ਰਤੀ ਪ੍ਰਾਪੇਗੰਡਾ ਰੋਕਣ ਲਈ ਸੌਂਪਿਆ ਮੰਗ ਪੱਤਰ

ਅੰਮ੍ਰਿਤਸਰ- ਭਾਰਤ ਦੇ ਚੀਫ ਜਸਟਿਸ ਸ੍ਰੀ ਧਨੰਜਯ ਵਾਈ ਚੰਦਰਚੂੜ ਨੇ ਸੱਚਖੰਡ ਸ੍ਰੀ ਹਰਿਮੰਦਰ

ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਜਸਟਿਸ ਚੰਦਰਚੂੜ ਨੇ ਆਪਣੀਆਂ ਭਾਵਨਾਵਾਂ ਵਿਅਕਤ ਕਰਦਿਆਂ ਯਾਤਰੀ ਕਿਤਾਬ ਵਿੱਚ ਲਿਖਿਆ ਕਿ ਇਲਾਹੀ ਹਰਿਮੰਦਰ ਸਾਹਿਬ ਵਿਖੇ ਅਰਦਾਸ ਕਰਨ ਦਾ ਸੁਪਨਾ ਸਾਕਾਰ ਹੋਇਆ ਹੈ। ਦੇਸ਼ ਅਤੇ ਮਨੁੱਖਤਾ ਦੀ ਸੇਵਾ ਵਿੱਚ ਇੱਥੇ ਅਰਦਾਸ ਕਰਨ ਦੇ ਯੋਗ ਹੋਣ ਦਾ ਇੱਕ ਵਡਭਾਗਾ ਪਲ ਹੈ।

ਇਸ ਮੌਕੇ ਉਨ੍ਹਾਂ ਨੂੰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ, ਸਿਰੋਪਾਓ ਅਤੇ ਇਤਿਹਾਸਕ ਪੁਸਤਕਾਂ ਦਾ ਸੈੱਟ ਦੇ ਕੇ ਸਨਮਾਨਿਤ ਕੀਤਾ ਅਤੇ ਸੋਸ਼ਲ ਮੀਡੀਆ ਮੰਚਾਂ ਉੱਤੇ ਸਿੱਖਾਂ ਵਿਰੁੱਧ ਕੀਤੇ ਜਾ ਰਹੇ ਨਫ਼ਰਤੀ ਪ੍ਰਾਪੇਗੰਡਾ ਰੋਕਣ ਲਈ ਮੰਗ ਪੱਤਰ ਸੌਂਪਿਆ।

ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖਾਂ ਨੇ ਭਾਰਤ ਦੇਸ਼ ਲਈ ਵੱਡੀਆਂ ਕੁਰਬਾਨੀਆਂ ਕੀਤੀਆਂ ਹਨ, ਪਰੰਤੂ ਕੁਝ ਸ਼ਰਾਰਤੀ ਲੋਕਾਂ ਵੱਲੋਂ ਜਾਣਬੁੱਝ ਕੇ ਸਿੱਖ ਸਿਧਾਂਤਾਂ, ਇਤਿਹਾਸ, ਮਰਯਾਦਾ ਅਤੇ ਪਛਾਣ ਆਦਿ ਨੂੰ ਲੈ ਕੇ ਸੋਸ਼ਲ ਮੀਡੀਆ ਮੰਚਾਂ ਉੱਤੇ ਨਫ਼ਰਤੀ ਟਿੱਪਣੀਆਂ ਕੀਤੀਆਂ ਜਾ ਰਹੀਆਂ ਹਨ। ਉਨ੍ਹਾਂ ਕਿਹਾ ਕਿ ਇਸ ਸਬੰਧ ਵਿੱਚ ਸ਼੍ਰੋਮਣੀ ਕਮੇਟੀ ਦੇ ਬੀਤੇ ਸਮੇਂ ਵਿੱਚ ਹੋਏ ਜਨਰਲ ਇਜਲਾਸਾਂ ਦੌਰਾਨ ਮਤੇ ਪਾਸ ਕਰਕੇ ਵੀ ਭਾਰਤ ਅਤੇ ਸੂਬਾ ਸਰਕਾਰਾਂ ਨੂੰ ਭੇਜੇ ਗਏ ਹਨ ਪਰ ਸਿੱਖਾਂ ਖਿਲਾਫ ਨਫ਼ਰਤੀ ਵਰਤਾਰਾ ਲਗਾਤਾਰ ਜਾਰੀ ਹੈ। ਸਰਕਾਰਾਂ ਵੀ ਇਸ ਨੂੰ ਲੈ ਕੇ ਕੋਈ ਠੋਸ ਕਦਮ ਨਹੀਂ ਚੁੱਕ ਰਹੀਆਂ।

ਐਡਵੋਕੇਟ ਧਾਮੀ ਨੇ ਚੀਫ਼ ਜਸਟਿਸ ਤੋਂ ਮੰਗ ਕੀਤੀ ਕੇ ਉਹ ਭਾਰਤੀ ਨਿਆਂ ਪ੍ਰਣਾਲੀ ਦੇ ਸਭ ਤੋਂ ਸਿਖਰਲੇ ਅਹੁਦੇ 'ਤੇ ਹੁੰਦਿਆਂ ਇਸ ਸੰਜੀਦਾ ਮਸਲੇ ਦਾ ਨੋਟਿਸ ਲੈਣ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਤੁਗਲਵਾਲਾ, ਸਕੱਤਰ ਸ. ਪ੍ਰਤਾਪ ਸਿੰਘ, ਡਿਪਟੀ ਕਮਿਸ਼ਨਰ ਅੰਮ੍ਰਿਤਸਰ ਸ੍ਰੀ ਘਨਸ਼ਾਮ ਥੋਰੀ, ਪੁਲਿਸ ਕਮਿਸ਼ਨਰ ਸ. ਰਣਜੀਤ ਸਿੰਘ ਢਿੱਲੋਂ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ, ਕਾਨੂੰਨੀ ਸਲਾਹਕਾਰ ਐਡਵੋਕੇਟ ਅਮਨਬੀਰ ਸਿੰਘ ਸਿਆਲੀ, ਮੈਨੇਜਰ ਸ੍ਰੀ ਦਰਬਾਰ ਸਾਹਿਬ ਸ. ਨਰਿੰਦਰ ਸਿੰਘ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ, ਸ. ਜਤਿੰਦਰਪਾਲ ਸਿੰਘ, ਸ. ਸਰਬਜੀਤ ਸਿੰਘ, ਫੈਡਰੇਸ਼ਨ ਆਗੂ ਭਾਈ ਪਰਮਜੀਤ ਸਿੰਘ ਧਰਮ ਸਿੰਘਵਾਲਾ ਆਦਿ ਹਾਜ਼ਰ ਸਨ।੧੦ ਅਗਸਤ

# ਓਲੰਪਿਕ 'ਚ ਕਾਂਸੀ ਦਾ ਤ਼ਗਮਾ ਜਿੱਤਣ ਬਾਅਦ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਤਮਸਤਕ ਹੋਏ ਭਾਰਤੀ ਹਾਕੀ ਟੀਮ ਦੇ ਖਿਡਾਰੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕੀਤਾ ਸਨਮਾਨਿਤ

ਅੰਮ੍ਰਿਤਸਰ- ਪੈਰਿਸ ਓਲੰਪਿਕ ੨੦੨੪ ਵਿੱਚ ਕਾਂਸੀ ਦਾ ਤ਼ਗਮਾ ਜਿੱਤ ਕੇ ਦੇਸ਼ ਵਾਪਸ ਪਰਤੀ ਭਾਰਤੀ ਹਾਕੀ ਟੀਮ ਦੇ ਖਿਡਾਰੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜੇ। ਇਸ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਹਾਕੀ ਖਿਡਾਰੀਆਂ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸੁਨਿਹਰੀ ਮਾਡਲ, ਧਾਰਮਿਕ ਪੁਸਤਕਾਂ ਅਤੇ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਮੀਡੀਆ ਨਾਲ ਗੱਲ-ਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ

ਨੇ ਕਿਹਾ ਕਿ ਸਾਡੇ ਲਈ ਇਹ ਮਾਣ ਤੇ ਫ਼ਖਰ ਵਾਲੀ ਗੱਲ ਹੈ ਕਿ ਜਦੋਂ ਵੀ ਭਾਰਤੀ ਹਾਕੀ ਟੀਮ ਵਿੱਚ ਪੰਜਾਬ ਦੇ ਖਿਡਾਰੀਆਂ ਦੀ ਭਰਵੀਂ ਸ਼ਮੂਲੀਅਤ ਰਹੀ ਹੈ ਤਾਂ ਟੀਮ ਨੇ ਵੱਡੀਆਂ ਪ੍ਰਾਪਤੀਆਂ ਕੀਤੀਆਂ ਹਨ। ਪੈਰਿਸ ਓਲੰਪਿਕ ਵਿੱਚ ਕਾਂਸੀ ਦਾ ਤਗ਼ਮਾ ਜਿੱਤਣਾ ਵੀ ਉਨ੍ਹਾਂ ਵਿੱਚੋਂ ਇੱਕ ਹੈ। ਉਨ੍ਹਾਂ ਹਾਕੀ ਖਿਡਾਰੀਆਂ ਨੂੰ ਇਸ ਪ੍ਰਾਪਤੀ ਲਈ ਵਧਾਈ ਦਿੰਦਿਆਂ ਭਵਿੱਖ ਵਿੱਚ ਹੋਰ ਵੱਡੀਆਂ ਪ੍ਰਾਪਤੀਆਂ ਲਈ ਅਰਦਾਸ ਵੀ ਕੀਤੀ। ਉਨ੍ਹਾਂ ਕਿਹਾ ਕਿ ਟੀਮ ਵਿੱਚ ਸ਼ਾਮਲ ਪੰਜਾਬ ਦੇ ਖਿਡਾਰੀਆਂ ਨੇ ਲੰਮੇ ਅਰਸੇ ਤੋਂ ਬਾਅਦ ਪੰਜਾਬ ਦੇ ਹਾਕੀ ਨਾਲ ਸਬੰਧਤ ਇਤਿਹਾਸ ਨੂੰ ਦੁਹਰਾਇਆ ਹੈ। ਐਡਵੋਕੇਟ ਧਾਮੀ ਨੇ ਨੌਜਵਾਨਾਂ ਨੂੰ ਸੰਬੋਧਨ ਹੁੰਦਿਆਂ ਕਿਹਾ ਕਿ ਦੇਸ਼ ਦੀ ਹਾਕੀ ਟੀਮ ਵਿੱਚ ਵੱਡੀ ਗਿਣਤੀ ਪੰਜਾਬੀ ਖਿਡਾਰੀਆਂ ਤੋਂ ਉਹ ਪ੍ਰੇਰਣਾ ਲੈਣ ਅਤੇ ਖੇਡਾਂ ਵਿੱਚ ਅੱਗੇ ਆਉਣ।

ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਹਮੇਸ਼ਾ ਖਿਡਾਰੀਆਂ ਨੂੰ ਉਤਸ਼ਾਹਤ ਕਰਦੀ ਰਹੀ ਹੈ ਅਤੇ ਭਵਿੱਖ ਵਿੱਚ ਵੀ ਪੰਜਾਬ ਤੇ ਸਿੱਖਾਂ ਦਾ ਮਾਣ ਵਧਾਉਣ ਵਾਲੇ ਨੌਜਵਾਨਾਂ ਦੀ ਹੌਂਸਲਾ ਅਫਜਾਈ ਕੀਤੀ ਜਾਂਦੀ ਰਹੇਗੀ।

ਉਨ੍ਹਾਂ ਵਿਸ਼ੇਸ਼ ਤੌਰ 'ਤੇ ਭਾਰਤੀ ਹਾਕੀ ਟੀਮ ਲਈ ਖੇਡੇ ਸਾਬਤ ਸੂਰਤ ਗੁਰਸਿੱਖ ਖਿਡਾਰੀ ਹਰਮਨਪ੍ਰੀਤ ਸਿੰਘ ਦਾ ਜ਼ਿਕਰ ਕਰਦਿਆਂ ਸਿੱਖ ਪਰਿਵਾਰਾਂ ਨਾਲ ਸਬੰਧਤ ਖਿਡਾਰੀਆਂ ਨੂੰ ਆਪਣੇ ਸਿੱਖੀ ਸਰੂਪ ਬਰਕਰਾਰ ਰੱਖਣ ਦੀ ਪ੍ਰੇਰਣਾ ਵੀ ਕੀਤੀ।

ਇਸ ਮੌਕੇ ਮੀਡੀਆ ਨਾਲ ਗੱਲ ਕਰਦਿਆਂ ਹਾਕੀ ਟੀਮ ਦੇ ਕਪਤਾਨ ਸ. ਹਰਮਨਪ੍ਰੀਤ ਸਿੰਘ ਨੇ ਕਿਹਾ ਕਿ ਉਹ ਅੱਜ ਟੀਮ ਦੇ ਖਿਡਾਰੀਆਂ ਨਾਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਵਡਭਾਗਾ ਮਹਿਸੂਸ ਕਰਦੇ ਹਨ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਦੇ ਅਸ਼ੀਰਵਾਦ ਸਦਕਾ ਹੀ ਟੀਮ ਵੱਲੋਂ ਇਹ ਪ੍ਰਾਪਤੀ ਸੰਭਵ ਹੋ ਸਕੀ ਹੈ ਅਤੇ ਉਨ੍ਹਾਂ ਟੀਮ ਲਈ ਭਵਿੱਖ ਅੰਦਰ ਹੋਰ ਬਿਹਤਰ ਪ੍ਰਦਰਸ਼ਨ ਦੀ ਅਰਦਾਸ ਕੀਤੀ ਹੈ। ਉਨ੍ਹਾਂ ਸ਼੍ਰੋਮਣੀ ਕਮੇਟੀ ਵੱਲੋਂ ਮਿਲੇ ਸਤਿਕਾਰ ਤੇ ਸਨਮਾਨ ਲਈ ਧੰਨਵਾਦ ਪ੍ਰਗਟ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਸ. ਰਜਿੰਦਰ ਸਿੰਘ ਰੂਬੀ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ, ਸ. ਰਣਧੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਹਾਕੀ ਕੋਚ ਸ. ਗੁਰਮੀਤ ਸਿੰਘ ਆਦਿ ਹਾਜ਼ਰ ਸਨ।

**ਭਾਰਤੀ ਹਾਕੀ ਟੀਮ ਦੇ ਇਹ ਖਿਡਾਰੀ ਹੋਏ ਨਤਮਸਤਕ**

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼ੁਕਰਾਨੇ ਲਈ ਪੁੱਜੇ ਭਾਰਤੀ ਹਾਕੀ ਟੀਮ ਦੇ ਨੌਂ ਖਿਡਾਰੀਆਂ ਵਿੱਚ ਕਪਤਾਨ ਹਰਮਨਪ੍ਰੀਤ ਸਿੰਘ, ਜਰਮਨਪ੍ਰੀਤ ਸਿੰਘ, ਮਨਪ੍ਰੀਤ ਸਿੰਘ, ਮਨਦੀਪ ਸਿੰਘ, ਹਾਰਦਿਕ ਸਿੰਘ, ਸੁਖਜੀਤ ਸਿੰਘ, ਗੁਰਜੰਟ ਸਿੰਘ, ਸ਼ਮਸ਼ੇਰ ਸਿੰਘ, ਜੁਗਰਾਜ ਸਿੰਘ ਸ਼ਾਮਲ ਸਨ। ਇਸ ਤੋਂ ਇਲਾਵਾ ਟੀਮ ਦੇ ਕੋਚ ਤੇ ਖਿਡਾਰੀਆਂ ਦੇ ਪਰਿਵਾਰਕ ਮੈਂਬਰ ਵੀ ਉਨ੍ਹਾਂ ਦੇ ਨਾਲ ਸਨ। ੧੧ ਅਗਸਤ

# ਭਾਈ ਪਰਮਜੀਤ ਸਿੰਘ ਖਾਲਸਾ ਦੇ ਅਕਾਲ ਚਲਾਣਾ ਕਰ ਜਾਣ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਿੱਖ ਸਟੂਡੈਂਟਸ ਫੈਡਰੇਸ਼ਨ ਦੇ ਮੋਹਰੀ ਆਗੂ ਭਾਈ ਪਰਮਜੀਤ ਸਿੰਘ ਖ਼ਾਲਸਾ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੀ ਸੰਵੇਦਨਾ ਪ੍ਰਗਟ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਭਾਈ ਪਰਮਜੀਤ

ਸਿੰਘ ਖ਼ਾਲਸਾ ਇਕ ਪੰਥਕ ਆਗੂ ਅਤੇ ਸਿੱਖ ਸਿਧਾਂਤਾਂ ਨੂੰ ਸਮਰਪਿਤ ਸ਼ਖ਼ਸੀਅਤ ਸਨ। ਉਨ੍ਹਾਂ ਦੀ ਘਾਟ ਸਿੱਖ ਕੌਮ ਨੂੰ ਹਮੇਸ਼ਾ ਮਹਿਸੂਸ ਹੁੰਦੀ ਰਹੇਗੀ। ਐਡਵੋਕੇਟ ਧਾਮੀ ਨੇ ਭਾਈ ਖ਼ਾਲਸਾ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਿਦਆਂ ਕਰਤਾ ਪੁਰਖ ਦੇ ਸਨਮੁੱਖ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾ ਵਿਚ ਨਿਵਾਸ ਬਖਸ਼ਣ। ੧੧ ਅਗਸਤ

## ਸੀਬੀਐੱਸਈ ਦੀ ਭਰਤੀ ਲਈ ਇਮਤਿਹਾਨ 'ਚ ਕੜੇ ਲੁਹਾਉਣ ਦੀ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕੀਤੀ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੀਬੀਐੱਸਈ ਦੇ ਸਹਾਇਕ ਸਕੱਤਰ (ਪ੍ਰਸ਼ਾਸਨ) ਦੀ ਭਰਤੀ ਲਈ ਅੱਜ ਕਰਵਾਏ ਗਏ ਇਮਤਿਹਾਨ ਦੌਰਾਨ ਚੰਡੀਗੜ੍ਹ ਦੇ ਸੈਕਟਰ ੭ ਸਥਿਤ ਕੇ.ਬੀ., ਡੀ.ਏ.ਵੀ. ਸਕੂਲ ਵਿਖੇ ਬਣੇ ਕੇਂਦਰ ਵਿਖੇ ਸਿੱਖ ਉਮੀਦਵਾਰਾਂ ਦੇ ਕੜੇ ਲੁਹਾਉਣ ਦੀ ਹਰਕਤ ਦੀ ਸਖ਼ਤ ਸ਼ਬਦਾਂ ਵਿੱਚ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਚੰਡੀਗੜ੍ਹ ਦੇ ਡਿਪਟੀ ਕਮਿਸ਼ਨਰ ਨੂੰ ਪ੍ਰਸ਼ਾਸਨਿਕ ਮੁਖੀ ਹੋਣ ਦੇ ਨਾਤੇ ਸੀਬੀਐੱਸਈ ਦੇ ਅਧਿਕਾਰੀ ਦੇ ਅਹੁਦੇ ਲਈ ਭਰਤੀ ਪ੍ਰੀਖਿਆ ਵਿੱਚ ਸਿੱਖਾਂ ਦੀ ਧਾਰਮਿਕ ਭਾਵਨਾਵਾਂ ਨੂੰ ਸੱਟ ਮਾਰਨ ਵਾਲੇ ਦੋਸ਼ੀ ਅਧਿਕਾਰੀਆਂ ਦੇ ਖਿਲਾਫ਼ ਸਖ਼ਤ ਕਾਰਵਾਈ ਕਰਨ ਲਈ ਆਖਿਆ।

ਉਨ੍ਹਾਂ ਕਿਹਾ ਕਿ ਇਹ ਇਮਤਿਹਾਨ ਦੇਣ ਗਏ ਉਮੀਦਵਾਰਾਂ ਵੱਲੋਂ ਜਾਣਕਾਰੀ ਦਿੱਤੀ ਗਈ ਹੈ ਕਿ ਕੇਂਦਰ ਵਿੱਚ ਦਾਖਲੇ ਤੋਂ ਪਹਿਲਾਂ ਮੌਕੇ ਉੱਤੇ ਮੌਜੂਦ ਅਧਿਕਾਰੀਆਂ ਵੱਲੋਂ ਕੜੇ ਲੁਹਾਉਣ ਦੀ ਇਤਰਾਜ਼ਯੋਗ ਕਾਰਵਾਈ ਕੀਤੀ ਗਈ ਹੈ, ਜੋ ਧਾਰਮਿਕ ਅਜ਼ਾਦੀ ਦੇ ਹੱਕ ਦੀ ਉਲੰਘਣਾ ਹੈ। ਕੜਾ ਸਿੱਖਾਂ ਦੇ ਪੰਜ ਕਕਾਰਾਂ ਦਾ ਹਿੱਸਾ ਹੈ, ਜਿਸ ਨੂੰ ਉਤਾਰਨ ਲਈ ਮਜਬੂਰ ਕਰਨਾ ਸਿੱਖ ਭਾਵਨਾਵਾਂ ਨੂੰ ਸੱਟ ਮਾਰਨ ਵਾਲੀ ਘਟਨਾ ਹੈ।

ਉਨ੍ਹਾਂ ਕਿਹਾ ਕਿ ਅਜਿਹੀਆਂ ਘਟਨਾਵਾਂ ਅੱਗੇ ਵੀ ਸਾਹਮਣੇ ਆਈਆਂ ਹਨ ਅਤੇ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਵੱਲੋਂ ਹਮੇਸ਼ਾ ਹੀ ਇਨ੍ਹਾਂ ਮਾਮਲਿਆਂ ਦੀ ਪੈਰਵਾਈ ਕੀਤੀ ਜਾਂਦੀ ਹੈ, ਪਰੰਤੂ ਸਰਕਾਰਾਂ ਮੁਕਾਬਲਾ ਇਮਤਿਹਾਨਾਂ ਦੌਰਾਨ ਸਾਰੇ ਧਰਮਾਂ ਖਾਸ ਕਰ ਸਿੱਖਾਂ ਦੇ ਧਾਰਮਿਕ ਸਰੋਕਾਰਾਂ ਤੇ ਅਕੀਦਿਆਂ ਪ੍ਰਤੀ ਸੰਜੀਦਾ ਨਜ਼ਰ ਨਹੀਂ ਆਉਂਦੀਆਂ। ਐਡਵੋਕੇਟ ਧਾਮੀ ਨੇ ਸਰਕਾਰਾਂ ਅਤੇ ਮੁਕਾਬਲਾ ਇਮਤਿਹਾਨ ਕਰਵਾਉਣ ਵਾਲੀਆਂ ਏਜੰਸੀਆਂ, ਕਮਿਸ਼ਨਾਂ ਤੇ ਬੋਰਡਾਂ ਨੂੰ ਸਿੱਖ ਕਕਾਰਾਂ ਪ੍ਰਤੀ ਸੰਜੀਦਾ ਪਹੁੰਚ ਅਪਨਾ ਕੇ ਅਜਿਹੇ ਵਰਤਾਰੇ ਨੂੰ ਠੱਲ੍ਹ ਪਾਉਣ ਦੀ ਗੱਲ ਆਖੀ।

ਉਨ੍ਹਾਂ ਕਿਹਾ ਕਿ ਚੰਡੀਗੜ੍ਹ ਨਾਲ ਸਬੰਧਤ ਇਸ ਮਾਮਲੇ ਦੀ ਸਮੁੱਚੀ ਜਾਣਕਾਰੀ ਹਾਸਲ ਕਰਨ ਲਈ ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ ਨੂੰ ਨਿਰਦੇਸ਼ ਦੇ ਦਿੱਤੇ ਗਏ ਹਨ ਅਤੇ ਰਿਪੋਰਟ ਪ੍ਰਾਪਤ ਹੋਣ ਉੱਤੇ ਢੁਕਵੀਂ ਕਾਰਵਾਈ ਅੱਗੇ ਵਧਾਈ ਜਾਵੇਗੀ। ੧੧ ਅਗਸਤ

## ਐਡਵੋਕੇਟ ਧਾਮੀ ਦੀ ਅਗਵਾਈ ਹੇਠ ਸ਼੍ਰੋਮਣੀ ਕਮੇਟੀ ਵਫਦ ਨੇ ਗੁਰਦੁਆਰਾ ਚੋਣ ਕਮਿਸ਼ਨਰ ਨਾਲ ਕੀਤੀ ਮੁਲਾਕਾਤ

### ਸ਼੍ਰੋਮਣੀ ਕਮੇਟੀ ਦੀਆ ਚੋਣਾ ਲਈ ਵੋਟਾਂ ਪਾਰਦਰਸ਼ੀ ਤਰੀਕੇ ਨਾਲ ਬਣਾਉਣ ਲਈ ਅਧਿਕਾਰੀਆਂ ਨੂੰ ਹਦਾਇਤਾਂ ਜਾਰੀ ਕਰਨ ਲਈ ਕਿਹਾ

ਚੰਡੀਗੜ੍ਹ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀਆਂ ਜਨਰਲ ਚੋਣਾਂ ਲਈ ਬਣ ਰਹੀਆਂ ਵੋਟਾਂ

'ਚ ਯੋਗ ਸਿੱਖ ਵੋਟਰਾਂ ਦੀ ਰਜਿਸਟ੍ਰੇਸ਼ਨ ਯਕੀਨੀ ਬਣਾਉਣ ਅਤੇ ਇਸ ਕਾਰਜ ਨੂੰ ਪਾਰਦਰਸ਼ੀ ਤਰੀਕੇ ਨਾਲ ਕਰਨ ਦੀ ਮੰਗ ਲੈ ਕੇ ਸ਼੍ਰੋਮਣੀ ਕਮੇਟੀ ਦਾ ਇਕ ਵਫਦ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਹੇਠ ਮੁੱਖ ਕਮਿਸ਼ਨਰ ਗੁਰਦੁਆਰਾ ਚੋਣਾਂ ਜਸਟਿਸ ਐੱਸ ਐੱਸ ਸਾਰੋਂ ਨੂੰ ਮਿਲਿਆ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਸਟਿਸ ਐੱਸ ਐੱਸ ਸਾਰੋਂ ਨੂੰ ਪੱਤਰ ਸੌਂਪ ਕੇ ਸਰਕਾਰੀ ਅਧਿਕਾਰੀਆਂ ਵੱਲੋਂ ਵੋਟਾਂ ਬਣਾਉਣ ਸਮੇਂ ਨਿਯਮਾਂ ਦੀ ਅਣਦੇਖੀ ਕਰਦਿਆਂ ਬਿਨਾਂ ਤਸਦੀਕ ਕੀਤੇ ਗਲਤ ਵੋਟਾਂ ਬਣਾਉਣ ਦੇ ਮਾਮਲੇ ਨੂੰ ਸੰਜੀਦਗੀ ਨਾਲ ਲੈਣ ਲਈ ਕਿਹਾ ਅਤੇ ਦੋਸ਼ੀਆਂ ਖਿਲਾਫ ਕਾਰਵਾਈ ਦੀ ਮੰਗ ਕੀਤੀ।

ਐਡਵੋਕੇਟ ਧਾਮੀ ਨੇ ਕਿਹਾ ਕਿ ਪੰਜਾਬ ਦੇ ਵੱਖ-ਵੱਖ ਹਲਕਿਆਂ ਤੋਂ ਸੰਗਤਾਂ ਦੀਆਂ ਸ਼ਿਕਾਇਤਾਂ ਆ ਰਹੀਆਂ ਹਨ ਕਿ ਸਰਕਾਰੀ ਅਧਿਕਾਰੀ ਗੁਰਦੁਆਰਾ ਚੋਣਾਂ ਲਈ ਰਜਿਸਟ੍ਰੇਸ਼ਨ ਵਾਸਤੇ ਨਿਰਧਾਰਤ ਨਿਯਮਾਂ ਦੀ ਅਣਦੇਖੀ ਕਰ ਰਹੇ ਹਨ। ਵੋਟਾਂ ਬਣਾਉਣ ਵਾਲੇ ਸਰਕਾਰੀ ਕਰਮਚਾਰੀ ਲੋਕ ਸਭਾ ਅਤੇ ਵਿਧਾਨ ਸਭਾ ਦੀਆਂ ਵੋਟਰ ਸੂਚੀਆਂ ਵਿੱਚੋਂ ਨਾਮ ਚੁੱਕ ਕੇ ਨਿਯਮਾਂ ਨੂੰ ਅਣਦੇਖਾ ਕਰਦਿਆਂ ਵੋਟਾਂ ਬਣਾ ਰਹੇ ਹਨ, ਜਿਸ ਨਾਲ ਸਾਬਤ ਸੂਰਤ ਸਿੱਖ ਵਾਲੀ ਸ਼ਰਤ ਦੀ ਉਲੰਘਣਾ ਹੋਣ ਦਾ ਖ਼ਦਸ਼ਾ ਹੈ।

ਉਨ੍ਹਾ ਮੰਗ ਕੀਤੀ ਕਿ ਮੁੱਖ ਕਮਿਸ਼ਨਰ ਗੁਰਦੁਆਰਾ ਚੋਣਾ ਵੱਲੋਂ ਇਸ ਮਾਮਲੇ ਵਿੱਚ ਤੁਰੰਤ ਸਖ਼ਤ ਆਦੇਸ਼ ਜਾਰੀ ਕੀਤੇ ਜਾਣ ਤਾਂ ਜੋ ਇਹ ਯਕੀਨੀ ਬਣ ਸਕੇ ਕਿ ਕਿਸੇ ਵੀ ਗੈਰ ਸਿੱਖ ਅਤੇ ਪਤਿਤ ਦੀ ਵੋਟ ਨਾ ਬਣੇ। ਉਨ੍ਹਾਂ ਕਿਹਾ ਕਿ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਲਈ ਮੈਂਬਰ ਚੁਨਣ ਵਾਸਤੇ ਨਿਯਮਾਂ ਅਨੁਸਾਰ ਵੋਟਰ ਰਜਿਸਟ੍ਰੇਸ਼ਨ ਯਕੀਨੀ ਬਣਾਉਣਾ ਗੁਰਦੁਆਰਾ ਚੋਣ ਕਮਿਸ਼ਨ ਦਾ ਮੁੱਢਲਾ ਫ਼ਰਜ਼ ਹੈ ਅਤੇ ਸੰਗਤ ਦੇ ਇਤਰਾਜ਼ਾਂ ਤੇ ਖ਼ਦਸ਼ਿਆਂ ਵੱਲ ਕਮਿਸ਼ਨ ਉਚੇਚੇ ਤੌਰ 'ਤੇ ਧਿਆਨ ਦੇਵੇ। ਕਮਿਸ਼ਨਰ ਨੂੰ ਸੌਂਪੇ ਪੱਤਰ ਰਾਹੀਂ ਇਹ ਵੀ ਮੰਗ ਕੀਤੀ ਗਈ ਕਿ ਸਿੱਖ ਤੇ ਸਾਬਤ ਸੂਰਤ ਵੋਟਰਾਂ ਤੱਕ ਪਹੁੰਚ ਨੂੰ ਯਕੀਨੀ ਕਰਨ ਲਈ ਆਦੇਸ਼ ਦਿੱਤੇ ਜਾਣ ਅਤੇ ਹਰ ਵੋਟਰ ਦੀ ਪਛਾਣ ਤਸਦੀਕ ਕਰਨ ਦੇ ਨਾਲ-ਨਾਲ ਉਸ ਦੀ ਤਾਜ਼ਾ ਫੋਟੋ ਫਾਰਮ ਨਾਲ ਲੈ ਕੇ ਹੀ ਵੋਟਾਂ ਬਣਾਈਆਂ ਜਾਣ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸਕੱਤਰ ਸ. ਪ੍ਰਤਾਪ ਸਿੰਘ ਤੇ ਮੀਤ ਸਕੱਤਰ ਸ. ਲਖਬੀਰ ਸਿੰਘ ਹਾਜ਼ਰ ਸਨ। ੧੩ ਅਗਸਤ

# ਸ੍ਰੀ ਦਰਬਾਰ ਸਾਹਿਬ ਤੇ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ ਨੂੰ ਆਉਦੇਂ ਰਸਤਿਆਂ 'ਤੇ ਬੂਟੇ ਲਗਾਏ ਗਏ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਵਾਤਾਵਰਨ ਦੀ ਸਾਂਭ-ਸੰਭਾਲ ਦੇ ਮੱਦੇਨਜ਼ਰ ਵੱਖ-ਵੱਖ ਇਤਿਹਾਸਕ ਗੁਰਦੁਆਰਿਆਂ ਅੰਦਰ ਬੂਟੇ ਲਗਾਉਣ ਦਾ ਕਾਰਜ ਆਰੰਭ ਕੀਤਾ ਗਿਆ ਹੈ। ਇਸੇ ਤਹਿਤ ਅੱਜ ਬਾਬਾ ਕਸ਼ਮੀਰ ਸਿੰਘ ਕਾਰ ਸੇਵਾ ਭੂਰੀ ਵਾਲਿਆਂ ਦੇ ਸਹਿਯੋਗ ਨਾਲ ਸ੍ਰੀ ਦਰਬਾਰ ਸਾਹਿਬ ਅਤੇ ਗੁਰਦੁਆਰਾ ਸ਼ਹੀਦਗੰਜ ਬਾਬਾ ਦੀਪ ਸਿੰਘ ਜੀ ਨੂੰ ਆਉਂਦੇ ਰਸਤਿਆਂ ਤੇ ਬੂਟੇ ਲਗਾਏ ਗਏ। ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਬਾਬਾ ਸੁਖਵਿੰਦਰ ਸਿੰਘ ਭੂਰੀਵਾਲੇ ਤੇ ਮੈਨੇਜਰ ਸ. ਹਰਪ੍ਰੀਤ ਸਿੰਘ ਨੇ ਗੁਰਦੁਆਰਾ ਸ਼ਹੀਦ ਗੰਜ ਸਾਹਿਬ ਵਿਖੇ ਬੂਟੇ ਲਗਾਉਣ ਦੀ ਸ਼ੁਰੂਆਤ ਕੀਤੀ। ਇਸ ਮੌਕੇ ਗੱਲਬਾਤ ਕਰਦਿਆ ਸਕੱਤਰ ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਵਾਤਾਵਰਨ ਦੀ ਸ਼ੁਧਤਾ ਲਈ ਸ਼੍ਰੋਮਣੀ ਕਮੇਟੀ ਨਿਰੰਤਰ ਯਤਨਸ਼ੀਲ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਦਿਸ਼ਾ-ਨਿਰਦੇਸ਼ ਅਨੁਸਾਰ ਵੱਖ-ਵੱਖ ਗੁਰਦੁਆਰਾ ਸਾਹਿਬਾਨ ਵਿੱਚ

ਬੂਟੇ ਲਗਾਏ ਜਾ ਰਹੇ ਹਨ। ਬੂਟੇ ਲਗਾਉਣ ਦਾ ਮੰਤਵ ਚੌਗਿਰਦੇ ਨੂੰ ਹਰਿਆਵਲ ਭਰਪੂਰ ਕਰਨਾ ਹੈ, ਤਾਂ ਜੋ ਵਾਤਾਵਰਣ ਦੀ ਸ਼ੁੱਧਤਾ ਬਰਕਰਾਰ ਰਹੇ। ਇਸ ਮੌਕੇ ਬਾਬਾ ਕਸ਼ਮੀਰ ਸਿੰਘ ਭੂਰੀ ਵਾਲਿਆਂ ਨੇ ਕਿਹਾ ਕਿ ਵਾਤਾਵਰਨ ਦੀ ਸੰਭਾਲ ਲਈ ਹਰ ਇਕ ਨੂੰ ਯਤਨ ਕਰਨੇ ਚਾਹੀਦੇ ਹਨ। ਉਨ੍ਹਾ ਕਿਹਾ ਕਿ ਸ੍ਰੀ ਦਰਬਾਰ ਸਾਹਿਬ ਅਤੇ ਗੁਰਦੁਆਰਾ ਸ਼ਹੀਦ ਗੰਜ ਸਾਹਿਬ ਨੂੰ ਆਉਂਦੇ ਰਸਤਿਆਂ ਤੇ ਅੱਜ ਵੱਖ ਵੱਖ ਤਰ੍ਹਾ ਦੇ ਬੂਟੇ ਲਗਾਏ ਗਏ ਹਨ। ਉਨ੍ਹਾ ਸੰਗਤਾਂ ਨੂੰ ਵੀ ਵਧ ਤੋਂ ਵਧ ਬੂਟੇ ਲਗਾਉਣ ਦੀ ਅਪੀਲ ਕੀਤੀ। ੧੩ ਅਗਸਤ

# 1947 ਵੰਡ ਦੌਰਾਨ ਜਾਨਾਂ ਗਵਾਉਣ ਵਾਲੇ ਲੱਖਾਂ ਪੰਜਾਬੀਆਂ ਦੀ ਯਾਦ 'ਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸਮਾਗਮ

ਅੰਮ੍ਰਿਤਸਰ- ਸੰਨ ੧੯੪੭ 'ਚ ਦੇਸ਼ ਦੀ ਵੰਡ ਦੌਰਾਨ ਜਾਨਾਂ ਗਵਾਉਣ ਵਾਲੇ ਲੱਖਾਂ ਪੰਜਾਬੀਆਂ ਦੀ ਯਾਦ 'ਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਅਰਦਾਸ ਸਮਾਗਮ ਕਰਵਾਇਆ ਗਿਆ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਪ੍ਰੇਮ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ ਨੇ ਸਰਵਣ ਕਰਵਾਇਆ। ਸਮਾਗਮ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਹਾਜ਼ਰੀ ਭਰੀ।

ਇਸ ਮੌਕੇ ਸੰਗਤ ਨੂੰ ਸੰਬੋਧਨ ਕਰਦਿਆਂ ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ੧੯੪੭ ਦੀ ਵੰਡ ਸਮੇਂ ਪੰਜਾਬੀਆਂ ਨੇ ਵੱਡਾ ਸੰਤਾਪ ਹੰਡਾਇਆ ਹੈ ਅਤੇ ਖ਼ਾਸਕਰ ਸਿੱਖਾਂ ਨੇ ਵੱਡੀਆਂ ਮਾਰਾਂ ਝੱਲੀਆਂ। ਇਸ ਵੰਡ ਦੌਰਾਨ ਜੋ ਲਕੀਰ ਖਿੱਚੀ ਗਈ, ਉਹ ਪੰਜਾਬ ਦੀ ਹਿੱਕ 'ਤੇ ਖਿੱਚੀ ਗਈ। ਉਨ੍ਹਾਂ ਕਿਹਾ ਕਿ ਸਿੱਖਾਂ ਦੇ ਰਾਜ ਭਾਗ ਵਾਲੀ ਵਿਰਾਸਤ ਦੇਸ਼ ਪੰਜਾਬ ਨੂੰ ਦੋ ਹਿੱਸਿਆਂ ਵਿਚ ਵੰਡ ਦਿੱਤਾ ਗਿਆ, ਜਿਸ ਨਾਲ ਸਿੱਖਾਂ ਦੇ ਜਾਨੋਂ ਪਿਆਰੇ ਗੁਰਧਾਮ ਵਿਛੜ ਗਏ। ਪਾਕਿਸਤਾਨ ਅੰਦਰ ਵੱਡੀਆਂ ਜ਼ਮੀਨਾਂ ਤੇ ਕਾਰੋਬਾਰਾਂ ਦੇ ਮਾਲਕ ਸਿੱਖਾਂ ਨੂੰ ਆਪਣੀਆਂ ਜਾਇਦਾਦਾਂ ਛੱਡਣੀਆਂ ਪਈਆਂ ਅਤੇ ਇਨ੍ਹਾਂ ਰੌਲਿਆਂ ਦੌਰਾਨ ਲੱਖਾਂ ਪੰਜਾਬੀਆਂ ਨੇ ਆਪਣੀਆਂ ਜਾਨਾਂ ਗੁਆਈਆਂ। ਉਨ੍ਹਾਂ ਕਿਹਾ ਕਿ ਸਿੱਖਾਂ ਨਾਲ ਹਿੰਦੁਸਤਾਨ ਦੇ ਆਗੂਆਂ ਨੇ ਕੀਤੇ ਵਾਅਦਿਆਂ ਨੂੰ ਭੁੱਲ ਕੇ ਉਲਟਾ ਸਿੱਖਾਂ ਨੂੰ ਜਰਾਇਮ ਪੇਸ਼ਾ ਕਹਿ ਕੇ ਭੰਡਿਆ। ਉਨ੍ਹਾਂ ਕਿਹਾ ਕਿ ਦੁੱਖ ਦੀ ਗੱਲ ਹੈ ਕਿ ੭੭ ਸਾਲਾਂ ਬਾਅਦ ਵੀ ਦੋਹਾਂ ਦੇਸ਼ਾਂ ਦੀਆਂ ਸਰਕਾਰਾਂ ਨੇ ਉਸ ਸਮੇਂ ਮਾਰੇ ਗਏ ਲੋਕਾਂ ਲਈ ਅਫ਼ਸੋਸ ਦੇ ਦੋ ਸ਼ਬਦ ਵੀ ਨਹੀਂ ਕਹੇ।

ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਸਿੱਖਾਂ ਨਾਲ ਬੇਇਨਸਾਫ਼ੀ ਅੱਜ ਵੀ ਜਾਰੀ ਹੈ। ਸਾਡੇ ਕਈ ਸਿੱਖ ਸਜ਼ਾਵਾਂ ਪੂਰੀਆਂ ਕਰਨ ਤੋਂ ਬਾਅਦ ਵੀ ੩੦-੩੦ ਸਾਲਾਂ ਤੋਂ ਜੇਲ੍ਹਾਂ ਵਿਚ ਨਜ਼ਰਬੰਦ ਹਨ, ਜਿਨ੍ਹਾਂ ਨੂੰ ਸਰਕਾਰਾਂ ਰਿਹਾਅ ਨਹੀਂ ਕਰ ਰਹੀਆਂ। ਉਨ੍ਹਾਂ ਦੇਸ਼ ਦੇ ਗ੍ਰਹਿ ਮੰਤਰੀ ਨੂੰ ਸਵਾਲ ਕੀਤਾ ਕਿ ਕੀ ਉਹ ਦਸਣਗੇ ਕਿ ਸਜ਼ਾਵਾਂ ਪੂਰੀਆਂ ਕਰਨ ਤੋਂ ਬਾਅਦ ਵੀ ਇਨ੍ਹਾਂ ਬੰਦੀ ਸਿੰਘਾਂ ਨੂੰ ਕਿਸ ਕਾਨੂੰਨ ਅਤੇ ਅਧਿਕਾਰ ਤਹਿਤ ਜੇਲ੍ਹਾਂ ਵਿਚ ਨਜ਼ਰਬੰਦ ਰੱਖਿਆ ਹੋਇਆ ਹੈ? ਉਨ੍ਹਾਂ ਇਹ ਵੀ ਪੁੱਛਿਆ ਕਿ ਸਿੱਖਾਂ ਲਈ ਦੇਸ਼ ਅੰਦਰ ਵੱਖਰਾ ਕਾਨੂੰਨ ਕਿਉਂ ਹੈ? ਉਨ੍ਹਾਂ ਸਿੱਖ ਪੰਥ ਨੂੰ ਬੇਇਨਸਾਫ਼ੀਆਂ ਦੇ ਖਿਲਾਫ਼ ਸੰਘਰਸ਼ ਲਈ ਧੜੇਬੰਦੀਆਂ ਅਤੇ ਆਪਸੀ ਫੁੱਟ ਨੂੰ ਤਿਆਗ ਕੇ ਇਕਜੁਟ ਹੋਣ ਦੀ ਤਾਕੀਦ ਕਰਦਿਆਂ ਆਖਿਆ ਕਿ ਸੋਸ਼ਲ ਮੀਡੀਆ 'ਤੇ ਸਿੱਖਾਂ ਨੂੰ ਵੰਡਣ ਦੀਆਂ ਸਾਜ਼ਿਸ਼ਾਂ, ਮਰਯਾਦਾ ਅਤੇ ਪ੍ਰੰਪਰਾਵਾਂ 'ਤੇ ਹੋ ਰਹੇ ਹਮਲਿਆਂ

ਨੂੰ ਗੁਰਮਤਿ 'ਚ ਪ੍ਰਪੱਕ ਹੋ ਕੇ ਵਿਵੇਕ ਬੁੱਧੀ ਦੇ ਨਾਲ ਰੋਕਿਆ ਜਾ ਸਕਦਾ ਹੈ, ਜਿਸ ਲਈ ਸਿੱਖਾਂ ਨੂੰ ਅੰਮ੍ਰਿਤਧਾਰੀ ਹੋ ਕੇ ਬਾਣੀ ਅਤੇ ਬਾਣੇ ਦੇ ਨਾਲ ਜੁੜਨਾ ਚਾਹੀਦਾ ਹੈ।

ਸਮਾਗਮ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਗੁਰਿੰਦਰਪਾਲ ਸਿੰਘ ਗੋਰਾ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਗੁਰਪ੍ਰੀਤ ਸਿੰਘ ਰੋਡੇ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ ਅਤੇ ਸੰਗਤਾਂ ਮੌਜੂਦ ਸਨ। ੧੯ ਅਗਸਤ

# ਬੰਦੀ ਸਿੰਘਾਂ ਦੇ ਮਾਮਲੇ 'ਚ ਕੇਂਦਰ ਸਰਕਾਰ ਸਿੱਖਾਂ ਨਾਲ ਜਾਣਬੁਝ ਕੇ ਕਰ ਰਹੀ ਹੈ ਬੇਇਨਸਾਫ਼ੀ- ਐਡਵੋਕੇਟ ਧਾਮੀ

## ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਬੰਦੀ ਸਿੰਘਾਂ ਦੇ ਮਾਮਲੇ ਦੀ ਸਮੁੱਚੀ ਰਿਪੋਰਟ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਭੇਜਣ ਦਾ ਫੈਸਲਾ

## ਲੰਗਰ 'ਚ ਵਾਪਰੀਆਂ ਘਟਨਾਵਾਂ ਦੌਰਾਨ ਜਾਨ ਗਵਾਉਣ ਵਾਲੇ 2 ਸੇਵਾਦਾਰਾਂ ਦੇ ਪਰਿਵਾਰਾਂ ਨੂੰ ਦਿੱਤੇ ਜਾਣਗੇ ਪੰਜ-ਪੰਜ ਲੱਖ ਰੁਪਏ ਅਤੇ ਨੌਕਰੀ

## ਭਾਰਤੀ ਹਾਕੀ ਟੀਮ ਦੇ ਸਾਬਤ ਸੂਰਤ ਖਿਡਾਰੀ ਜਰਮਨਪ੍ਰੀਤ ਸਿੰਘ ਨੂੰ ਵੀ ਪੰਜ ਲੱਖ ਰੁਪਏ ਦਾ ਸਨਮਾਨ ਦੇਣ ਦਾ ਫੈਸਲਾ

ਅੰਮ੍ਰਿਤਸਰ-ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਅੱਜ ਹੋਈ ਇਕੱਤਰਤਾ ਦੌਰਾਨ ਮਤਾ ਪਾਸ ਕਰਕੇ ਫਾਂਸੀ ਦੀ ਸਜ਼ਾ ਦਾ ਸਾਹਮਣਾ ਕਰ ਰਹੇ ਭਾਈ ਬਲਵੰਤ ਸਿੰਘ ਰਾਜੋਆਣਾ ਅਤੇ ਹੋਰ ਬੰਦੀ ਸਿੰਘਾਂ ਦੇ ਮਾਮਲੇ ਵਿਚ ਜਿਥੇ ਭਾਰਤ ਸਰਕਾਰ ਨੂੰ ਤਿੱਖੇ ਸਵਾਲ ਕੀਤੇ ਗਏ, ਉਥੇ ਹੀ ਸਮੁੱਚੇ ਮਾਮਲੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਰਿਪੋਰਟ ਭੇਜਣ ਦਾ ਵੀ ਫੈਸਲਾ ਕੀਤਾ ਗਿਆ। ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਭਾਰਤ ਸਰਕਾਰ ਸਿੱਖਾਂ ਨਾਲ ਜਾਣਬੁਝ ਕੇ ਧੱਕਾ ਅਤੇ ਬੇਇਨਸਾਫ਼ੀ ਕਰ ਰਹੀ ਹੈ। ਇਸ ਦੀ ਇਕ ਵੱਡੀ ਮਿਸਾਲ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਕੀਤਾ ਜਾਂਦਾ ਵਿਤਕਰਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਅੰਤ੍ਰਿੰਗ ਕਮੇਟੀ ਦੀ ਬੈਠਕ ਵਿਚ ਇਹ ਮਾਮਲਾ ਗੰਭੀਰ ਰੂਪ ਵਿਚ ਵਿਚਾਰਿਆ ਗਿਆ ਹੈ ਅਤੇ ਸਮੁੱਚੇ ਤੌਰ 'ਤੇ ਇਹ ਸਹਿਮਤੀ ਬਣੀ ਹੈ ਕਿ ਇਸ ਸਬੰਧ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਵਿਸਥਾਰਤ ਰਿਪੋਰਟ ਭੇਜੀ ਜਾਵੇ, ਤਾਂ ਜੋ ਸਿੰਘ ਸਾਹਿਬਾਨ ਕੌਮੀ ਭਾਵਨਾਵਾਂ ਅਨੁਸਾਰ ਅਗਵਾਈ ਦੇਣ।

ਉਨ੍ਹਾਂ ਕਿਹਾ ਕਿ ਭਾਵੇਂ ਸ਼੍ਰੋਮਣੀ ਕਮੇਟੀ ਲੰਮੇ ਅਰਸੇ ਤੋਂ ਬੰਦੀ ਸਿੰਘਾਂ ਦੀ ਰਿਹਾਈ ਵਾਸਤੇ ਅਵਾਜ਼ ਉਠਾ ਰਹੀ ਹੈ ਅਤੇ ਹਰ ਪੱਧਰ 'ਤੇ ਚਾਰਾਜੋਈ ਕਰ ਰਹੀ ਹੈ ਪ੍ਰੰਤੂ ਦੁਖਦਾਈ ਪਹਿਲੂ ਇਹ ਹੈ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਭਾਈ ਰਾਜੋਆਣਾ ਅਤੇ ਹੋਰ ਬੰਦੀ ਸਿੰਘਾਂ ਦੇ ਮਾਮਲਿਆਂ ਸਬੰਧੀ ਬਣਾਈ ਗਈ ਪੰਜ ਮੈਂਬਰੀ ਕਮੇਟੀ ਵੱਲੋਂ ਲਗਾਤਾਰ ਕੀਤੇ ਗਏ ਯਤਨਾਂ ਦੇ ਬਾਵਜੂਦ ਵੀ ਕੇਂਦਰ ਸਰਕਾਰ ਵੱਲੋਂ

ਕੋਈ ਹਾਂ ਪੱਖੀ ਹੁੰਗਾਰਾ ਨਹੀਂ ਭਰਿਆ ਗਿਆ। ਉਨ੍ਹਾਂ ਕਿਹਾ ਕਿ ਪ੍ਰਧਾਨ ਮੰਤਰੀ ਨੂੰ ਮੁਲਾਕਾਤ ਵਾਸਤੇ ਸਮਾਂ ਦੇਣ ਲਈ ਭੇਜੇ ਗਏ ਪੱਤਰ ਦੇ ਜਵਾਬ ਵਿਚ ਉਨ੍ਹਾਂ ਦੇ ਦਫ਼ਤਰ ਤੋਂ ਗ੍ਰਹਿ ਮੰਤਰੀ ਦਫ਼ਤਰ ਨਾਲ ਸੰਪਰਕ ਕਰਨ ਕਿਹਾ ਗਿਆ ਸੀ। ਇਸ ਮਗਰੋਂ ਗ੍ਰਹਿ ਮੰਤਰਾਲੇ ਨਾਲ ਕੀਤੀ ਗਈ ਲਿਖਾਪੜ੍ਹੀ ਉਪਰੰਤ ਇਸੇ ਸਾਲ ਫ਼ਰਵਰੀ ਮਹੀਨੇ ਦੀ ਸ਼ੁਰੂਆਤ ਵਿਚ ਗ੍ਰਹਿ ਮੰਤਰੀ ਦੇ ਦਫ਼ਤਰ ਤੋਂ ਪੰਜ ਮੈਂਬਰੀ ਕਮੇਟੀ ਨੂੰ ਮੁਲਾਕਾਤ ਲਈ ਸਮਾਂ ਤੈਅ ਹੋਣ ਦੇ ਬਾਵਜੂਦ ਵੀ ਮੌਕੇ 'ਤੇ ਇਕ ਦਿਨ ਪਹਿਲਾਂ ਇਹ ਮੁਲਾਕਾਤ ਰੱਦ ਕਰ ਦਿੱਤੀ ਗਈ। ਇਸ ਤੋਂ ਬਾਅਦ ਵੀ ਲਗਾਤਾਰ ਸੰਪਰਕ ਕੀਤੇ ਜਾਣ 'ਤੇ ਅਜੇ ਤੀਕ ਕੋਈ ਹੁੰਗਾਰਾ ਨਹੀਂ ਦਿੱਤਾ ਜਾ ਰਿਹਾ। ਇਹ ਨਕਾਰਾਤਮਕ ਰਵੱਈਆ ਠੀਕ ਨਹੀਂ ਹੈ। ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਇਸ ਦੀ ਕਰੜੀ ਨਿੰਦਾ ਕਰਦੀ ਹੈ ਅਤੇ ਰਾਸ਼ਟਰਪਤੀ ਨੂੰ ਇਸ ਸਬੰਧੀ ਜਾਣੂ ਕਰਵਾਉਣ ਦੇ ਨਾਲ-ਨਾਲ ਸੰਨ ੨੦੧੨ ਵਿਚ ਭਾਈ ਰਾਜੋਆਣਾ ਮਾਮਲੇ ਵਿਚ ਪਾਈ ਗਈ ਪਟੀਸ਼ਨ 'ਤੇ ਖ਼ੁਦ ਫੈਸਲਾ ਲੈਣ ਲਈ ਆਖ਼ਰੀ ਵਾਰ ਕਿਹਾ ਜਾਵੇਗਾ। ਉਨ੍ਹਾਂ ਕਿਹਾ ਕਿ ਅੰਤ੍ਰਿੰਗ ਕਮੇਟੀ ਨੇ ਬੰਦੀ ਸਿੰਘਾਂ ਨੂੰ ਦਿੱਤੇ ਜਾਂਦੇ ੨੦ ਹਜ਼ਾਰ ਰੁਪਏ ਦੇ ਮਾਸਿਕ ਸਨਮਾਨ ਭੱਤੇ ਨੂੰ ਵਧਾ ਕੇ ੪੦ ਹਜ਼ਾਰ ਰੁਪਏ ਕੀਤਾ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਸ ਮੌਕੇ ਹਰਿਆਣਾ ਸਰਕਾਰ ਵੱਲੋਂ ਹਰਿਆਣਾ ਗੁਰਦੁਆਰਾ ਕਮੇਟੀ ਦੇ ਮੈਂਬਰ ਮਨਮਰਜ਼ੀ ਨਾਲ ਮੁੜ ਨਾਮਜ਼ਦ ਕਰਨ ਦੀ ਵੀ ਕਰੜੀ ਆਲੋਚਨਾ ਕੀਤੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ ਪਹਿਲਾਂ ਤੋਂ ਜੋ ਖਦਸ਼ਾ ਪ੍ਰਗਟਾਇਆ ਸੀ ਕਿ ਸਰਕਾਰ ਆਪਣੇ ਤਰੀਕੇ ਨਾਲ ਹਰਿਆਣੇ ਅੰਦਰ ਗੁਰਦੁਆਰਿਆਂ ਦਾ ਪ੍ਰਬੰਧ ਕਰੇਗੀ, ਉਹ ਸੱਚ ਸਾਬਤ ਹੋ ਰਿਹਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੂੰ ਖੰਡਤ ਕਰਕੇ ਬਣਾਈ ਇਹ ਹਰਿਆਣਾ ਕਮੇਟੀ ਪੰਥ ਦੀ ਨਾ ਹੋ ਕੇ ਸਰਕਾਰ ਦੀ ਕਮੇਟੀ ਬਣ ਗਈ ਹੈ। ਪੰਥ ਨੂੰ ਇਸ ਦਾ ਕਰੜਾ ਵਿਰੋਧ ਕਰਨਾ ਚਾਹੀਦਾ ਹੈ, ਤਾਂ ਜੋ ਗੁਰੂ ਘਰਾਂ ਦਾ ਪ੍ਰਬੰਧ ਪੰਥਕ ਭਾਵਨਾਵਾਂ ਅਨੁਸਾਰ ਹੋ ਸਕੇ।

ਐਡਵੋਕੇਟ ਧਾਮੀ ਨੇ ਅੰਤ੍ਰਿੰਗ ਕਮੇਟੀ ਦੇ ਹੋਰ ਫੈਸਲਿਆਂ ਬਾਰੇ ਦੱਸਿਆ ਕਿ ਬੀਤੇ ਦਿਨੀਂ ਸ੍ਰੀ ਗੁਰੂ ਰਾਮਦਾਸ ਜੀ ਲੰਗਰ ਵਿਖੇ ਕੜਾਹੇ ਵਿਚ ਡਿੱਗਣ ਕਾਰਨ ਝੁਲਸੇ ਸ਼ਰਧਾਲੂ ਸੇਵਾਦਾਰ ਸ. ਬਲਬੀਰ ਸਿੰਘ ਦੀ ਮੌਤ 'ਤੇ ਸ਼ੋਕ ਮਤਾ ਪਾਸ ਕਰਦਿਆਂ ਉਸ ਦੇ ਪਰਿਵਾਰ ਨੂੰ ੫ ਲੱਖ ਰੁਪਏ ਦੀ ਸਹਾਇਤਾ ਅਤੇ ਇਕ ਮੈਂਬਰ ਨੂੰ ਨੌਕਰੀ ਦਿੱਤੀ ਜਾਵੇਗੀ। ਇਸ ਤੋਂ ਇਲਾਵਾ ਫਿਰੋਜ਼ਪੁਰ ਦੇ ਗੁਰਦੁਆਰਾ ਜਾਮਨੀ ਸਾਹਿਬ ਵਿਖੇ ਗੈਸ ਲੀਕ ਹੋਣ ਕਾਰਨ ਅੱਗ ਨਾਲ ਝੁਲਸੇ ਸ. ਤਲਵਿੰਦਰ ਸਿੰਘ ਦੀ ਵੀ ਇਲਾਜ ਦੇ ਦੌਰਾਨ ਮੌਤ ਹੋਣ ਕਾਰਨ ਉਸ ਦੇ ਪਰਿਵਾਰ ਨੂੰ ੫ ਲੱਖ ਰੁਪਏ ਦੀ ਸਹਾਇਤਾ ਅਤੇ ਇਕ ਮੈਂਬਰ ਨੂੰ ਨੌਕਰੀ ਦੇਣ ਦੇ ਨਾਲ-ਨਾਲ ਜ਼ਖ਼ਮੀ ਹੋਏ ਬੱਚਿਆਂ ਅਤੇ ਸੇਵਾਦਾਰਾਂ ਨੂੰ ਵੀ ੭੫-੭੫ ਹਜ਼ਾਰ ਰੁਪਏ ਦੀ ਸਹਾਇਤਾ ਦਿੱਤੀ ਜਾਵੇਗੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅੰਤ੍ਰਿੰਗ ਕਮੇਟੀ ਨੇ ਪੈਰਿਸ ਓਲੰਪਿਕਸ ਵਿਚ ਕਾਂਸੀ ਦਾ ਤਗ਼ਮਾ ਜਿੱਤਣ ਵਾਲੀ ਭਾਰਤੀ ਹਾਕੀ ਟੀਮ ਦੇ ਸਾਬਤ ਸੂਰਤ ਸਿੱਖ ਖਿਡਾਰੀ ਸ. ਜਰਮਨਪ੍ਰੀਤ ਸਿੰਘ ਨੂੰ ਸਨਮਾਨ ਵਜੋਂ ੫ ਲੱਖ ਰੁਪਏ ਦੀ ਰਾਸ਼ੀ ਪ੍ਰਵਾਨ ਕੀਤੀ ਹੈ। ਇਸ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮਾਂ ਨੂੰ ੪ਫੀਸਦੀ ਮਹਿੰਗਾਈ ਭੱਤਾ ਦੇਣ ਨੂੰ ਵੀ ਪ੍ਰਵਾਨਗੀ ਦਿੱਤੀ ਗਈ ਹੈ। ਐਡਵੋਕੇਟ ਧਾਮੀ ਨੇ ਦੱਸਿਆ ਕਿ ਇਸੇ ਸਾਲ ਸਤੰਬਰ ਮਹੀਨੇ ਵਿਚ ਜਥੇਦਾਰ ਗੁਰਚਰਨ ਸਿੰਘ ਟੌਹੜਾ ਦੇ ਆ ਰਹੇ ੧੦੦ ਸਾਲਾ ਜਨਮ ਦਿਨ ਮੌਕੇ ਗੁਰਮਤਿ ਸਮਾਗਮ ਕਰਵਾਇਆ ਜਾਵੇਗਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਹ ਵੀ ਦੱਸਿਆ ਕਿ ਗੁਰਦੁਆਰਾ ਚੋਹਲਾ ਸਾਹਿਬ ਤਰਨ ਤਾਰਨ ਸਾਹਿਬ ਨਾਲ ਸਬੰਧਤ ਗੁਰਦੁਆਰਾ ਕੋਠੜੀ ਸਾਹਿਬ ਨਜ਼ਦੀਕ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਇਤਿਹਾਸ ਨਾਲ ਜੁੜੀ ਹੋਈ ਪੁਰਾਤਨ ਇਤਿਹਾਸ ਇਮਾਰਤ ਨੂੰ ਹੂਬਹੂ ਸੰਭਾਲਿਆ ਜਾਵੇਗਾ ਅਤੇ ਇਸ ਕਾਰਜ ਵਾਸਤੇ ਵਿਰਾਸਤੀ ਮਾਹਿਰਾਂ ਦੀਆਂ ਸੇਵਾਵਾਂ ਲਈਆਂ ਜਾਣਗੀਆਂ।

ਇਕੱਤਰਤਾ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜਨਰਲ ਸਕੱਤਰ ਲਈ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਕਮੇਟੀ ਮੈਂਬਰ ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਜਸਮੇਰ ਸਿੰਘ ਲਾਛੜੂ, ਸ. ਖੁਸ਼ਵਿੰਦਰ ਸਿੰਘ ਭਾਟੀਆ, ਬੀਬੀ ਹਰਦੀਪ ਕੌਰ ਖੋਖ, ਸ. ਇੰਦਰਮੋਹਨ ਸਿੰਘ ਲਖਮੀਰਵਾਲਾ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਅਮਰਜੀਤ ਸਿੰਘ ਭਲਾਈਪੁਰ, ਬੀਬੀ ਜਸਪਾਲ ਕੌਰ, ਸ. ਜਸਵੰਤ ਸਿੰਘ ਪੁੜੈਣ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਗੁਰਨਾਮ ਸਿੰਘ, ਕਾਨੂੰਨੀ ਸਲਾਹਕਾਰ ਸ. ਅਮਨਬੀਰ ਸਿੰਘ ਸਿਆਲੀ ਆਦਿ ਸ਼ਾਮਲ ਹਨ। ੧੬ ਅਗਸਤ

# ਐਡਵੋਕੇਟ ਧਾਮੀ ਨੇ ਜਿਲ੍ਹਾ ਕਪੂਰਥਲਾ ਦੇ ਪਿੰਡ ਭਗਵਾਨਪੁਰ 'ਚ ਹੋਈ ਬੇਅਦਬੀ ਦੀ ਕੀਤੀ ਸਖ਼ਤ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਿਲ੍ਹਾ ਕਪੂਰਥਲਾ ਅਧੀਨ ਆਉਂਦੇ ਕਸਬਾ ਭੁਲੱਥ ਦੇ ਪਿੰਡ ਭਗਵਾਨਪੁਰ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀ ਵਾਪਰੀ ਘਟਨਾ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕਰਦਿਆਂ ਕਿਹਾ ਕਿ ਪੰਜਾਬ ਵਿਚ ਬੇਅਦਬੀ ਦੀਆਂ ਘਟਨਾਵਾਂ ਦਾ ਲਗਾਤਾਰ ਵਾਪਰਨਾ ਵੱਡੀ ਚਿੰਤਾ ਵਾਲੀ ਗੱਲ ਹੈ। ਉਨ੍ਹਾਂ ਕਿਹਾ ਕਿ ਸਰਕਾਰ ਅਜਿਹੇ ਮਾਮਲਿਆਂ ਨੂੰ ਗੰਭੀਰਤਾ ਨਾਲ ਨਹੀਂ ਲੈ ਰਹੀ, ਜਿਸ ਕਰਕੇ ਦੋਸ਼ੀਆਂ ਦੇ ਹੌਸਲੇ ਵਧ ਰਹੇ ਹਨ। ਉਨ੍ਹਾਂ ਕਿਹਾ ਕਿ ਇਸ ਘਟਨਾ ਦਾ ਪਤਾ ਲੱਗਦਿਆਂ ਹੀ ਸ਼੍ਰੋਮਣੀ ਕਮੇਟੀ ਵੱਲੋਂ ਮੌਕੇ 'ਤੇ ਪਹੁੰਚ ਕੇ ਗੁਰਦੁਆਰਾ ਬਾਉਲੀ ਸਾਹਿਬ ਨਡਾਲਾ, ਗੁਰਦੁਆਰਾ ਥੰਮ੍ਹ ਜੀ ਸਾਹਿਬ ਕਰਤਾਰਪੁਰ ਦੇ ਮੈਨੇਜਰ ਅਤੇ ਪ੍ਰਚਾਰਕ ਸਿੰਘਾਂ ਨੂੰ ਮੌਕੇ ਤੇ ਭੇਜਿਆ ਗਿਆ ਹੈ, ਜਿਨ੍ਹਾਂ ਪਾਸੋਂ ਘਟਨਾ ਦੀ ਜਾਂਚ ਰਿਪੋਰਟ ਮੰਗੀ ਗਈ ਹੈ।

ਉਨ੍ਹਾਂ ਕਿਹਾ ਪੁਲਿਸ ਪ੍ਰਸ਼ਾਸਨ ਦੀ ਜ਼ੁੰਮੇਵਾਰੀ ਬਣਦੀ ਹੈ ਕਿ ਉਹ ਇਸ ਮੰਦਭਾਗੀ ਘਟਨਾ ਦੀ ਗੰਭੀਰਤਾ ਨਾਲ ਜਾਂਚ ਕਰਨ ਅਤੇ ਇਸ ਪਿਛੇ ਸਾਜਿਸ਼ ਰਚਣ ਵਾਲਿਆਂ ਦੀ ਭਾਲ ਕੀਤੀ ਜਾਵੇ। ਉਨ੍ਹਾਂ ਕਿਹਾ ਕਿ ਜੇਕਰ ਕਿਸੇ ਤਰ੍ਹਾਂ ਦੀ ਢਿੱਲ ਵਰਤੀ ਗਈ ਤਾਂ ਸੰਗਤ ਦੇ ਰੋਸ ਅਤੇ ਰੋਹ ਦੀ ਜ਼ੁੰਮੇਵਾਰੀ ਸਰਕਾਰ ਦੀ ਹੋਵੇਗੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਅੱਜ ਵਾਲੀ ਘਟਨਾ ਨੇ ਇਕ ਵਾਰ ਫਿਰ ਸਿੱਖਾਂ ਨੇ ਨਾਲ-ਨਾਲ ਹਰ ਸੰਜੀਦਾ ਮਨੁੱਖ ਨੂੰ ਝੰਜੋੜਿਆ ਹੈ।

ਐਡਵੋਕੇਟ ਧਾਮੀ ਨੇ ਸੰਗਤ ਨੂੰ ਵੀ ਅਪੀਲ ਕੀਤੀ ਕਿ ਗੁਰਦੁਆਰਾ ਸਾਹਿਬਾਨ ਅੰਦਰ ਸੀਸੀਟੀਵੀ ਕੈਮਰੇ ਰਾਹੀਂ ਨਿਗਰਾਨੀ ਅਤੇ ਸੁਰੱਖਿਆ ਦੇ ਪੁਖਤਾ ਇਤਜ਼ਾਮ ਕਰਨ ਅਤੇ ਪਹਿਰੇਦਾਰੀ ਲਈ ਹਰ ਸਮੇਂ ਸੇਵਾਦਾਰ ਗੁਰਦੁਆਰਾ ਸਾਹਿਬਾਨ 'ਚ ਹਾਜ਼ਰ ਰਹਿਣ। ੧੬ ਅਗਸਤ

# ਐਡਵੋਕੇਟ ਧਾਮੀ ਨੇ ਮੁੰਬਈ ਵਿਖੇ ਰੇਲਵੇ 'ਚ ਡਿਊਟੀ ਨਿਭਾ ਰਹੇ ਸਿੱਖ ਟਿਕਟ ਚੈਕਰ ਸ. ਜਸਬੀਰ ਸਿੰਘ 'ਤੇ ਯਾਤਰੀਆਂ ਵੱਲੋਂ ਹਮਲਾ ਕਰਨ ਦੀ ਕੀਤੀ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਨੇ ਮਹਾਰਾਸ਼ਟਰ ਦੇ ਮੁੰਬਈ 'ਚ ਰੇਲ ਸੇਵਾ ਅੰਦਰ ਆਪਣੀ ਡਿਊਟੀ ਨਿਭਾ ਰਹੇ ਸਿੱਖ ਟਿਕਟ ਚੈਕਰ ਸ. ਜਸਬੀਰ ਸਿੰਘ ਉੱਤੇ ਤਿੰਨ ਯਾਤਰੀਆਂ ਵੱਲੋਂ ਹਮਲਾ ਕਰਨ ਦੀ ਵਾਪਰੀ ਘਟਨਾ ਦੀ ਸਖ਼ਤ ਸ਼ਬਦਾਂ ਵਿੱਚ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਘਟਨਾ ਦੀ ਸਾਹਮਣੇ ਆਈ ਵੀਡੀਓ ਬੇਹੱਦ ਦੁਖਦਾਈ ਹੈ, ਜਿਸ ਤੋਂ ਸਪਸ਼ਟ ਹੁੰਦਾ ਹੈ ਕਿ ਕੁਝ ਯਾਤਰੀਆਂ ਨੇ ਸ. ਜਸਬੀਰ ਸਿੰਘ ਨਾਲ ਡਿਊਟੀ ਸਮੇਂ ਕੁੱਟਮਾਰ ਕੀਤੀ ਜੋ ਅਤਿ ਨਿੰਦਣਯੋਗ ਹੈ। ਉਨ੍ਹਾਂ ਮੁੰਬਈ ਦੀ ਰੇਲਵੇ ਪੁਲਿਸ ਨੂੰ ਇਸ ਮਾਮਲੇ ਵਿੱਚ ਦੋਸ਼ੀਆਂ ਖਿਲਾਫ ਸਖ਼ਤ ਕਾਰਵਾਈ ਕਰਨ ਲਈ ਵੀ ਆਖਿਆ। ਉਨ੍ਹਾਂ ਕਿਹਾ ਕਿ ਇਸ ਘਟਨਾ ਦੀ ਜਾਣਕਾਰੀ ਮੁੰਬਈ ਦੀ ਲੋਕਲ ਸੰਗਤ ਪਾਸੋਂ ਪ੍ਰਾਪਤ ਕੀਤੀ ਗਈ ਹੈ, ਜਿਸ ਅਨੁਸਾਰ ਰੇਲ ਵਿੱਚ ਯਾਤਰੀ ਬਿਨਾਂ ਟਿਕਟ ਦੇ ਸਫ਼ਰ ਕਰ ਰਹੇ ਸਨ। ਜਦ ਸ. ਜਸਬੀਰ ਸਿੰਘ ਨੇ ਆਪਣੀ ਡਿਊਟੀ ਨਿਭਾਉਂਦਿਆਂ ਉਨ੍ਹਾਂ ਨੂੰ ਜੁਰਮਾਨਾ ਭਰਨ ਲਈ ਕਿਹਾ ਤਾਂ ਉਨ੍ਹਾਂ ਨਾਲ ਕੁੱਟਮਾਰ ਕੀਤੀ ਗਈ। ਉਨ੍ਹਾਂ ਕਿਹਾ ਕਿ ਭਾਵੇਂ ਦੋਸ਼ੀਆਂ ਨੂੰ ਮੌਕੇ ਉੱਤੇ ਰੇਲਵੇ ਪੁਲਿਸ ਨੇ ਕਾਬੂ ਕਰ ਲਿਆ ਹੈ, ਪਰ ਮਹਾਰਾਸ਼ਟਰ ਸਰਕਾਰ ਤੇ ਰੇਲ ਮੰਤਰਾਲਾ ਇਹ ਯਕੀਨੀ ਬਣਾਵੇ ਕਿ ਦੋਸ਼ੀਆਂ ਨੂੰ ਸਖ਼ਤ ਸਜਾ ਦਵਾਈ ਜਾਵੇ। ਉਨ੍ਹਾਂ ਕਿਹਾ ਕਿ ਭਵਿੱਖ ਵਿੱਚ ਕਿਸੇ ਵੀ ਸਿੱਖ ਅਧਿਕਾਰੀ ਨਾਲ ਅਜਿਹੀ ਘਟਨਾ ਨਾ ਵਾਪਰੇ ਇਹ ਵੀ ਯਕੀਨੀ ਬਣਾਉਣਾ ਸਰਕਾਰ ਦੀ ਜ਼ਿੰਮੇਵਾਰੀ ਹੈ।੧੭ ਅਗਸਤ

# ਤੀਜੇ ਅਤੇ ਚੌਥੇ ਪਾਤਸ਼ਾਹ ਜੀ ਨਾਲ ਸਬੰਧਤ ਸ਼ਤਾਬਦੀ ਦਿਹਾੜੇ ਕੌਮੀ ਜਾਹੋ ਜਲਾਲ ਨਾਲ ਮਨਾਏ ਜਾਣਗੇ- ਭਾਈ ਮਹਿਤਾ

## ਸ਼ਤਾਬਦੀ ਸਮਾਗਮਾਂ ਸਬੰਧੀ ਤਿਆਰੀਆਂ ਨੂੰ ਲੈ ਕੇ ਹੋਈ ਇਕੱਤਰਤਾ

ਅੰਮ੍ਰਿਤਸਰ- ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ ੪੫੦ ਸਾਲਾ ਸ਼ਤਾਬਦੀ ਦੇ ਸਮਾਗਮਾਂ ਦੀਆਂ ਤਿਆਰੀਆਂ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਦੀ ਅਗਵਾਈ ਹੇਠ ਅਧਿਕਾਰੀਆਂ ਦੀ ਇਕੱਤਰਤਾ ਹੋਈ, ਜਿਸ ਦੌਰਾਨ ਸਮਾਗਮਾਂ ਸਬੰਧੀ ਬਣਾਈਆਂ ਗਈਆਂ ਸਬ-ਕਮੇਟੀਆਂ ਪਾਸੋਂ ਤਿਆਰੀਆਂ ਸਬੰਧੀ ਜਾਣਕਾਰੀ ਲਈ ਗਈ ਅਤੇ ਕੀਤੇ ਜਾਣ ਵਾਲੇ ਹੋਰ ਕਾਰਜਾਂ ਲਈ ਦਿਸ਼ਾ-ਨਿਰਦੇਸ਼ ਦਿੱਤੇ ਗਏ।

ਇਸ ਸਬੰਧੀ ਜਾਣਕਾਰੀ ਦਿੰਦਿਆਂ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ ੪੫੦ ਸਾਲਾ ਸ਼ਤਾਬਦੀ ਸਮਾਗਮਾਂ ਨੂੰ ਸਿੱਖ ਸੰਗਤਾਂ ਦੇ ਸਹਿਯੋਗ ਨਾਲ ਪੰਥਕ ਪ੍ਰੰਪਰਾਵਾਂ ਅਨੁਸਾਰ ੧੩ ਸਤੰਬਰ ਤੋਂ ੧੮ ਸਤੰਬਰ ੨੦੨੪ ਤੱਕ ਮਨਾਇਆ ਜਾਵੇਗਾ। ਇਸ ਸਬੰਧੀ ਹੋਣ ਵਾਲੇ ਸਮਾਗਮਾਂ ਦੀਆਂ ਤਿਆਰੀਆਂ ਲਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਸਬ-ਕਮੇਟੀਆਂ ਨਿਰਧਾਰਤ ਕੀਤੀਆਂ ਗਈਆਂ ਸਨ। ਅੱਜ ਦੀ ਇਕੱਤਰਤਾ ਵਿਚ ਹੋਈਆਂ ਤਿਆਰੀਆਂ ਦੀ ਸਮੀਖਿਆ ਕੀਤੀ ਗਈ ਹੈ ਅਤੇ ਹੋਣ ਵਾਲੇ ਹੋਰ ਕਾਰਜਾਂ ਸਬੰਧੀ ਵਿਚਾਰਾਂ ਕੀਤੀਆਂ ਗਈਆਂ ਹਨ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬਾਨ ਨਾਲ ਸਬੰਧਤ ਸ਼ਤਾਬਦੀ ਸਮਾਗਮ ਵਿਸ਼ੇਸ਼ ਮਹੱਤਤਾ ਰੱਖਦੇ ਹਨ। ਇਸ ਮੌਕੇ ਵੱਡੀ ਗਿਣਤੀ ਵਿਚ ਸ਼ਮੂਲੀਅਤ ਕਰਨ ਵਾਲੀਆਂ ਸੰਗਤਾਂ ਦੀ ਹਰ ਸਹੂਲਤ ਦਾ ਧਿਆਨ ਰੱਖਣਾ ਸਾਡੀ ਜ਼ੁੰਮੇਵਾਰੀ ਹੈ। ਉਨ੍ਹਾਂ ਸੰਗਤਾਂ ਨੂੰ ਅਪੀਲ ਕੀਤੀ ਕਿ ਉਹ ਚੌਥੇ ਪਾਤਸ਼ਾਹ ਜੀ ਦੇ ਗੁਰਿਆਈ ਦਿਵਸ ਅਤੇ ਤੀਸਰੇ ਪਾਤਸ਼ਾਹ ਜੀ ਦੇ ਜੋਤੀ ਜੋਤਿ ਦਿਵਸ ਦੀ ੪੫੦ ਸਾਲਾ ਸ਼ਤਾਬਦੀ

ਸਬੰਧੀ ਹੋਣ ਵਾਲੇ ਸਮਾਗਮਾਂ ਵਿਚ ਪਰਿਵਾਰ ਸਮੇਤ ਸ਼ਮੂਲੀਅਤ ਕਰਨ ਦੀ ਅਪੀਲ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਗੁਰਬਚਨ ਸਿੰਘ ਕਰਮੂੰਵਾਲਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਬਿਜੈ ਸਿੰਘ, ਸ. ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਜਸਵਿੰਦਰ ਸਿੰਘ ਜੱਸੀ, ਸ. ਗੁਰਨਾਮ ਸਿੰਘ, ਸ. ਸ਼ਾਹਬਾਜ਼ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਮੇਜਰ ਸਿੰਘ, ਸ. ਗੁਰਮੀਤ ਸਿੰਘ, ਸ. ਅਜ਼ਾਦਦੀਪ ਸਿੰਘ, ਸ. ਪ੍ਰਜਿੰਦਰ ਸਿੰਘ, ਸ. ਕਾਰਜ ਸਿੰਘ, ਸ. ਗੁਰਮੇਜ ਸਿੰਘ, ਸ. ਜੋਗੇਸ਼ਵਰ ਸਿੰਘ, ਸ. ਕਰਤਾਰ ਸਿੰਘ, ਸ. ਬਲਦੇਵ ਸਿੰਘ, ਪ੍ਰਿੰਸੀਪਲ ਬੀਬੀ ਮਨਜੀਤ ਕੌਰ, ਵਧੀਕ ਮੈਨੇਜਰ ਸ. ਗੁਰਪ੍ਰੀਤ ਸਿੰਘ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ ਆਦਿ ਮੌਜੂਦ ਸਨ। ੨੦ ਅਗਸਤ

# ਸਿੱਖ ਵਿਰੋਧੀ ਭਾਵਨਾ ਨਾਲ ਬਣੀ ਫਿਲਮ ਐਮਰਜੰਸੀ 'ਤੇ ਤੁਰੰਤ ਰੋਕ ਲਗਾਈ ਜਾਵੇ- ਐਡਵੋਕੇਟ ਧਾਮੀ

## ਸਿੱਖਾਂ ਦੀ ਕਿਰਦਾਰਕੁਸ਼ੀ ਕਰਨ ਵਾਲੀ ਕੰਗਨਾ ਰਣੌਤ ਖ਼ਿਲਾਫ਼ ਦਰਜ ਹੋਵੇ ਧਾਰਮਿਕ ਭਾਵਨਾਵਾਂ ਭੜਕਾਉਣ ਦਾ ਪਰਚਾ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਿੱਖਾਂ ਦੇ ਕਿਰਦਾਰ ਨੂੰ ਗਲਤ ਤਰੀਕੇ ਨਾਲ ਪੇਸ਼ ਕਰਨ ਵਾਲੀ ਫਿਲਮ 'ਐਮਰਜੰਸੀ' 'ਤੇ ਤੁਰੰਤ ਰੋਕ ਲਗਾਉਣ ਦੀ ਮੰਗ ਕੀਤੀ ਹੈ। ਉਨ੍ਹਾਂ ਕਿਹਾ ਕਿ ਇਹ ਫਿਲਮ ਸਿੱਖਾਂ ਅਤੇ ਪੰਜਾਬ ਵਿਰੋਧੀ ਪ੍ਰਗਟਾਵਿਆਂ ਕਰਕੇ ਵਿਵਾਦਾਂ ਵਿੱਚ ਰਹਿਣ ਵਾਲੀ ਅਦਾਕਾਰ ਕੰਗਨਾ ਰਣੌਤ ਵੱਲੋਂ ਜਾਣਬੁੱਝ ਕੇ ਸਿੱਖਾਂ ਦੀ ਕਿਰਦਾਰਕੁਸ਼ੀ ਕਰਨ ਦੇ ਮੰਤਵ ਨਾਲ ਬਣਾਈ ਗਈ ਹੈ, ਜਿਸ ਨੂੰ ਸਿੱਖ ਕੌਮ ਬਰਦਾਸ਼ਤ ਨਹੀਂ ਕਰ ਸਕਦੀ।

ਐਡਵੋਕੇਟ ਧਾਮੀ ਨੇ ਕਿਹਾ ਕਿ ੧੯੮੪ ਦੇ ਮਹਾਨ ਸ਼ਹੀਦਾਂ ਬਾਰੇ ਸਿੱਖ ਵਿਰੋਧੀ ਬਿਰਤਾਂਤ ਸਿਰਜ ਕੇ ਕੌਮ ਦਾ ਨਿਰਾਦਰ ਕਰਨ ਦੀ ਇਹ ਘਟੀਆ ਹਰਕਤ ਹੈ। ਉਨ੍ਹਾਂ ਕਿਹਾ ੧੯੮੪ ਦਾ ਸਿੱਖ ਵਿਰੋਧੀ ਕਰੂਰ ਕਾਰਾ ਕੌਮ ਕਦੇ ਨਹੀਂ ਭੁੱਲ ਸਕਦੀ ਅਤੇ ਸੰਤ ਜਰਨੈਲ ਸਿੰਘ ਖ਼ਾਲਸਾ ਭਿੰਡਰਾਂਵਾਲਿਆਂ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਕੌਮੀ ਸ਼ਹੀਦ ਐਲਾਨਿਆ ਜਾ ਚੁੱਕਾ ਹੈ, ਜਦਕਿ ਕੰਗਨਾ ਰਣੌਤ ਦੀ ਇਸ ਫਿਲਮ ਰਾਹੀਂ ਉਨ੍ਹਾਂ ਦੀ ਕਿਰਦਾਰਕੁਸ਼ੀ ਕਰਨ ਦੀ ਕੋਝੀ ਹਰਕਤ ਕੀਤੀ ਜਾ ਰਹੀ ਹੈ। ਉਨ੍ਹਾਂ ਕਿਹਾ ਕਿ ਕੰਗਨਾ ਰਣੌਤ ਵੱਲੋਂ ਅਕਸਰ ਹੀ ਜਾਣਬੁੱਝ ਕੇ ਸਿੱਖਾਂ ਦੀਆਂ ਭਾਵਨਾਵਾਂ ਭੜਕਾਉਣ ਵਾਲੇ ਪ੍ਰਗਟਾਵੇ ਕੀਤੇ ਜਾਂਦੇ ਹਨ ਪਰ ਸਰਕਾਰ ਉਸ ਉੱਤੇ ਕਾਰਵਾਈ ਕਰਨ ਦੀ ਥਾਂ ਉਸਦੀ ਪੁਸ਼ਤਪਨਾਹੀ ਕਰ ਰਹੀ ਹੈ। ਉਨ੍ਹਾਂ ਕਿਹਾ ਕਿ ਸਰਕਾਰ ਕੰਗਨਾ ਰਣੌਤ ਵੱਲੋਂ ਐਮਰਜੰਸੀ ਫਿਲਮ ਰਾਹੀਂ ਕੀਤੀ ਗਈ ਹਰਕਤ ਲਈ ਉਸ ਵਿਰੁੱਧ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਭੜਕਾਉਣ ਦਾ ਪਰਚਾ ਦਰਜ ਕਰੇ।

ਐਡਵੋਕੇਟ ਧਾਮੀ ਨੇ ਸਖ਼ਤ ਇਤਰਾਜ ਪ੍ਰਗਟ ਕਰਦਿਆਂ ਕਿਹਾ ਕਿ ਐਮਰਜੰਸੀ ਫਿਲਮ ਦੇ ਜਾਰੀ ਕੀਤੇ ਗਏ ਅੰਸ਼ਾਂ ਤੋਂ ਇਹੀ ਸਪਸ਼ਟ ਹੁੰਦਾ ਹੈ ਕਿ ਇਸ ਵਿਚ ਸਿੱਖਾਂ ਦੇ ਕਿਰਦਾਰ ਨੂੰ ਜਾਣਬੁੱਝ ਕੇ ਗਲਤ ਪੇਸ਼ ਕਰਦਿਆਂ ਉਨ੍ਹਾਂ ਨੂੰ ਦਹਿਸ਼ਤਗਰਦ ਵੱਜੋਂ ਦਿਖਾਇਆ ਗਿਆ ਹੈ, ਜੋ ਕਿ ਗਹਿਰੀ ਸਾਜ਼ਸ਼ ਦਾ ਹਿੱਸਾ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਕ ਪਾਸੇ ਮਨੁੱਖੀ ਅਧਿਕਾਰਾਂ ਦੀ ਗੱਲ ਕਰਨ ਵਾਲੇ ਸਿੱਖ

ਕਾਰਕੁੰਨ ਭਾਈ ਜਸਵੰਤ ਸਿੰਘ ਖਾਲੜਾ ਦੇ ਜੀਵਨ ਉੱਤੇ ਬਣੀ ਫਿਲਮ 'ਪੰਜਾਬ '੯੫' ਵਿਚ ੮੫ ਕੱਟ ਲਗਾਉਣ ਤੋਂ ਬਾਅਦ ਵੀ ਉਸ ਨੂੰ ਜਾਰੀ ਕਰਨ ਦੀ ਪ੍ਰਵਾਨਗੀ ਨਹੀਂ ਦਿੱਤੀ ਗਈ, ਜਦਕਿ ਸਿੱਖ ਕੌਮ ਬਾਰੇ ਗਲਤ ਤੱਥ ਪੇਸ਼ ਕਰਨ ਵਾਲੀ ਐਮਰਜੰਸੀ ਫਿਲਮ ਨੂੰ ਤੁਰੰਤ ਜਾਰੀ ਕਰਨ ਦੀ ਪ੍ਰਵਾਨਗੀ ਦੇ ਦਿੱਤੀ ਗਈ ਹੈ। ਇਹ ਦੋਹਰੇ ਮਾਪਦੰਡ ਦੇਸ਼ ਹਿੱਤ ਵਿੱਚ ਨਹੀਂ ਹਨ, ਲਿਹਾਜਾ ਸਰਕਾਰ ਨੂੰ ਇਸ ਉੱਤੇ ਮੰਥਨ ਕਰਨ ਦੀ ਲੋੜ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਫਿਲਮਾਂ ਨਾਲ ਸਬੰਧਤ ਪਹਿਲਾਂ ਵੀ ਕਈ ਅਜਿਹੇ ਮਾਮਲੇ ਸਾਹਮਣੇ ਆ ਚੁੱਕੇ ਹਨ ਜਦੋਂ ਸਿੱਖ ਕਿਰਦਾਰਾਂ ਅਤੇ ਸਿੱਖਾਂ ਦੇ ਧਾਰਮਿਕ ਸਰੋਕਾਰਾਂ ਨੂੰ ਸਹੀ ਢੰਗ ਨਾਲ ਪੇਸ਼ ਨਾ ਕੀਤੇ ਜਾਣ ਕਰਕੇ ਸਿੱਖ ਭਾਵਨਾਵਾਂ ਨੂੰ ਸੱਟ ਮਾਰੀ ਗਈ ਹੈ। ਉਨ੍ਹਾਂ ਭਾਰਤ ਸਰਕਾਰ ਦੇ ਸੂਚਨਾ ਪ੍ਰਸਾਰਣ ਮੰਤਰੀ ਸ੍ਰੀ ਅਸ਼ਵਿਨੀ ਵੈਸ਼ਨਵ ਪਾਸੋ ਕੰਗਨਾ ਰਣੌਤ ਦੀ ਐਮਰਜੰਸੀ ਫਿਲਮ ਉੱਤੇ ਤੁਰੰਤ ਰੋਕ ਲਗਾਉਣ ਦੀ ਮੰਗ ਕਰਦਿਆਂ ਕਿਹਾ ਕਿ ਅੱਗੇ ਤੋਂ ਇਹ ਯਕੀਨੀ ਬਣਾਇਆ ਜਾਵੇ ਕਿ ਸਿੱਖ ਵਿਰੋਧੀ ਭਾਵਨਾ ਨਾਲ ਕੋਈ ਵੀ ਫਿਲਮ ਜਾਰੀ ਨਾ ਹੋਵੇ। ਐਡਵੋਕੇਟ ਧਾਮੀ ਨੇ ਕੇਂਦਰੀ ਫਿਲਮ ਸੈਂਸਰ ਬੋਰਡ ਵਿੱਚ ਸਿੱਖ ਮੈਂਬਰ ਸ਼ਾਮਲ ਕਰਨ ਦੀ ਗੱਲ ਆਖੀ, ਕਿਉਂਕਿ ਇੱਕ ਸਿੱਖ ਮੈਂਬਰ ਦੀ ਗੈਰ-ਮੌਜੂਦਗੀ ਕਾਰਨ ਹੀ ਇੱਕਪਾਸੜ ਫੈਸਲੇ ਕੀਤੇ ਜਾ ਰਹੇ ਹਨ। ਉਨ੍ਹਾਂ ਕਿਹਾ ਸ਼੍ਰੋਮਣੀ ਕਮੇਟੀ ਪਹਿਲਾਂ ਵੀ ਕਈ ਵਾਰ ਆਪਣੇ ਜਨਰਲ ਇਜਲਾਸ ਵਿੱਚ ਮਤੇ ਪਾਸ ਕਰਕੇ ਇਹ ਮੰਗ ਕਰ ਚੁੱਕੀ ਹੈ ਕਿ ਕੇਂਦਰੀ ਫਿਲਮ ਸੈਂਸਰ ਬੋਰਡ ਵਿੱਚ ਸਿੱਖਾਂ ਦਾ ਇੱਕ ਨੁਮਾਇੰਦਾ ਜ਼ਰੂਰ ਸ਼ਾਮਲ ਕੀਤਾ ਜਾਵੇ ਪਰ ਦੁੱਖ ਦੀ ਗੱਲ ਹੈ ਕਿ ਸਰਕਾਰ ਇਸ ਉੱਤੇ ਅਮਲ ਨਹੀਂ ਕਰ ਰਹੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਸ ਫਿਲਮ ਉੱਤੇ ਰੋਕ ਲਗਾਉਣਾ ਬੇਹੱਦ ਜ਼ਰੂਰੀ ਹੈ ਕਿਉਂਕਿ ਇਸ ਫਿਲਮ ਦੇ ਜਾਰੀ ਹੋਣ ਨਾਲ ਸਿੱਖ ਕੌਮ ਅੰਦਰ ਭਾਰੀ ਰੋਸ ਅਤੇ ਰੋਹ ਪੈਦਾ ਹੋਣਾ ਕੁਦਰਤੀ ਹੈ। ੨੧ ਅਗਸਤ

# ਦੋਹਾ ਪੁਲਿਸ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਆਪਣੇ ਕੋਲ ਰੱਖਣਾ ਵੱਡਾ ਨਿਰਾਦਰ- ਐਡਵੋਕੇਟ ਧਾਮੀ

## ਵਿਦੇਸ਼ ਮੰਤਰੀ ਤੇ ਭਾਰਤੀ ਅੰਬੈਸਡਰ ਨੂੰ ਪੱਤਰ ਲਿਖ ਕੇ ਪਾਵਨ ਸਰੂਪਾਂ ਨੂੰ ਸਤਿਕਾਰ ਸਹਿਤ ਨੇੜਲੇ ਗੁਰਦੁਆਰਾ ਸਾਹਿਬ ਵਿਖੇ ਸੁਭਾਇਮਾਨ ਕਰਵਾਉਣ ਦੀ ਕੀਤੀ ਮੰਗ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੋਹਾ ਕਤਰ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਦੋ ਪਾਵਨ ਸਰੂਪ ਸਥਾਨਕ ਪੁਲਿਸ ਵੱਲੋਂ ਆਪਣੇ ਕੋਲ ਰੱਖਣ ਦਾ ਸਖ਼ਤ ਨੋਟਿਸ ਲੈਂਦਿਆਂ ਭਾਰਤ ਦੇ ਵਿਦੇਸ਼ ਮੰਤਰੀ ਅਤੇ ਕਤਰ ਵਿਖੇ ਭਾਰਤੀ ਅੰਬੈਸਡਰ ਨੂੰ ਇਸ ਮਾਮਲੇ ਵਿਚ ਤੁਰੰਤ ਦਖ਼ਲ ਦੇਣ ਦੀ ਮੰਗ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਖ਼ਤ ਇਤਰਾਜ਼ ਪ੍ਰਗਟ ਕਰਦਿਆਂ ਕਿਹਾ ਕਿ ਸਿੱਖ ਕੌਮ ਲਈ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਤਿਕਾਰ ਸਭ ਤੋਂ ਉੱਪਰ ਹੈ ਅਤੇ ਪੁਲਿਸ ਵੱਲੋਂ ਗੁਰੂ ਸਾਹਿਬ ਦੇ ਪਾਵਨ ਸਰੂਪ ਨੂੰ ਆਪਣੇ ਕੋਲ ਰੱਖਣਾ ਵੱਡਾ ਨਿਰਾਦਰ ਹੈ, ਜਿਸ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਇਹ ਮਾਮਲਾ ਬੀਤੇ ਦਿਨੀਂ ਬਰਤਾਨੀਆ ਦੀ ਸਿੱਖ ਸੰਸਥਾ ਭਾਈ ਘਨ੍ਹਈਆ ਹਿਊਮੈਨੀਟੇਰੀਅਨ ਏਡ ਵੱਲੋਂ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਧਿਆਨ ਵਿੱਚ ਲਿਆਂਦਾ ਗਿਆ ਸੀ, ਜਿਨ੍ਹਾਂ ਨੇ ਸ਼੍ਰੋਮਣੀ ਕਮੇਟੀ ਨੂੰ ਇਸ ਮਾਮਲੇ ਦੀ ਪੈਰਵਾਈ ਕਰਨ ਲਈ ਆਦੇਸ਼ ਜਾਰੀ ਕੀਤੇ ਸਨ।

ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਵੱਲੋਂ ਹੋਏ ਆਦੇਸ਼ ਦੀ ਰੋਸ਼ਨੀ ਵਿੱਚ ਸ਼੍ਰੋਮਣੀ ਕਮੇਟੀ ਵੱਲੋਂ ਭਾਰਤ ਦੇ ਵਿਦੇਸ਼ ਮੰਤਰੀ ਅਤੇ ਦੋਹਾ ਕਤਰ ਵਿਖੇ ਭਾਰਤੀ ਅੰਬੈਸਡਰ ਨੂੰ ਪੱਤਰ ਵੀ ਲਿਖੇ ਗਏ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਮਾਮਲੇ ਸਬੰਧੀ ਭਾਈ ਘਨ੍ਹਈਆ ਹਿਊਮੈਨੀਟੇਰੀਅਨ ਏਡ ਵੱਲੋਂ ਇਹ ਧਿਆਨ ਵਿੱਚ ਲਿਆਂਦਾ ਗਿਆ ਸੀ ਕਿ ਦਸੰਬਰ ੨੦੨੩ ਵਿੱਚ ਕਤਰ ਦੀ ਦੋਹਾ ਪੁਲਿਸ ਵੱਲੋਂ ਇੱਕ ਸਿੱਖ ਨੂੰ ਗ੍ਰਿਫ਼ਤਾਰ ਕੀਤਾ ਗਿਆ ਸੀ, ਜਿਸ ਨੂੰ ਬਾਅਦ ਵਿੱਚ ਛੱਡ ਦਿੱਤਾ ਗਿਆ, ਪਰੰਤੂ ਉਸ ਪਾਸੋਂ ਪ੍ਰਾਪਤ ਕੀਤੇ ਗਏ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ੨ ਪਾਵਨ ਸਰੂਪਾਂ ਨੂੰ ਉੱਥੋਂ ਦੇ ਪੁਲਿਸ ਪ੍ਰਸ਼ਾਸਨ ਨੇ ਥਾਣੇ ਵਿੱਚ ਹੀ ਰੱਖਿਆ ਹੋਇਆ ਹੈ, ਜੋ ਕਿ ਗੁਰੂ ਸਾਹਿਬ ਦਾ ਵੱਡਾ ਨਿਰਾਦਰ ਹੈ। ਉਨ੍ਹਾਂ ਕਿਹਾ ਕਿ ਦੋਹਾ ਵਿਖੇ ਗ੍ਰਿਫ਼ਤਾਰ ਕੀਤਾ ਗਿਆ ਸਿੱਖ ਬਿਰਕਤ ਅਲ-ਅਵਾਮੇਰ ਵਿਖੇ ਆਪਣੀ ਜਾਇਦਾਦ ਵਿੱਚ ਸਥਾਪਿਤ ਕੀਤੇ ਗੁਰਦੁਆਰਾ ਸਾਹਿਬ 'ਚ ਪ੍ਰਾਈਵੇਟ (ਨਿੱਜੀ) ਰੂਪ ਵਿੱਚ ਗੁਰੂ ਸਾਹਿਬ ਦਾ ਪ੍ਰਕਾਸ਼ ਕਰਕੇ ਰੋਜ਼ਾਨਾ ਮਰਯਾਦਾ ਅਨੁਸਾਰ ਲੋਕਲ ਸਿੱਖਾਂ ਨਾਲ ਸੰਗਤ ਕਰਦਾ ਸੀ, ਪਰੰਤੂ ਕਤਰ ਸਰਕਾਰ ਦੀਆਂ ਗ਼ੈਰ-ਇਸਲਾਮੀ ਧਰਮਾਂ ਉੱਤੇ ਸਖ਼ਤ ਪਾਬੰਦੀਆਂ ਕਾਰਨ ਉਸ ਨੂੰ ਅਜਿਹਾ ਕਰਨ ਲਈ ਗ੍ਰਿਫ਼ਤਾਰ ਕੀਤਾ ਗਿਆ ਸੀ ਅਤੇ ਬਾਅਦ ਵਿੱਚ ਛੱਡ ਦਿੱਤਾ ਗਿਆ। ਇਸੇ ਦੌਰਾਨ ਉਸ ਪਾਸੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਵੀ ਪ੍ਰਾਪਤ ਕੀਤੇ ਗਏ ਸਨ ਅਤੇ ਦੋਹਾ ਦੇ ਅਲ ਵਕਾਰਾ ਪੁਲਿਸ ਥਾਣੇ ਵਿਖੇ ਰੱਖ ਦਿੱਤੇ ਗਏ ਸਨ।

ਉਨ੍ਹਾਂ ਕਿਹਾ ਕਿ ਇਸ ਮਾਮਲੇ ਸਬੰਧੀ ਭਾਰਤ ਦੇ ਵਿਦੇਸ਼ ਮੰਤਰੀ ਸ੍ਰੀ ਐੱਸ. ਜੈਸ਼ੰਕਰ ਅਤੇ ਦੋਹਾ ਕਤਰ ਵਿਖੇ ਭਾਰਤ ਦੇ ਅੰਬੈਸਡਰ ਸ੍ਰੀ ਵਿਪੁਲ ਨੂੰ ਪੱਤਰ ਲਿਖ ਕਿ ਮੰਗ ਕੀਤੀ ਗਈ ਹੈ ਕਿ ਉਹ ਦੋਹਾ ਦੇ ਅਲ ਵਕਾਰਾ ਪੁਲਿਸ ਥਾਣੇ ਵਿੱਚੋਂ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸਰੂਪਾਂ ਨੂੰ ਅਦਬ ਅਤੇ ਸਿੱਖ ਮਰਯਾਦਾ ਅਨੁਸਾਰ ਨੇੜਲੇ ਗੁਰਦੁਆਰਾ ਸਾਹਿਬ ਵਿਖੇ ਸੁਭਾਇਮਾਨ ਕਰਵਾਉਣ ਲਈ ਤੁਰੰਤ ਕਾਰਵਾਈ ਕਰਨ। ੨੨ ਅਗਸਤ

# ਕਸਬਾ ਅਟਾਰੀ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ ਭੇਟ ਹੋਣ 'ਤੇ ਐਡਵੋਕੇਟ ਧਾਮੀ ਨੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅੰਮ੍ਰਿਤਸਰ ਦੇ ਕਸਬਾ ਅਟਾਰੀ 'ਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ ਭੇਟ ਹੋਣ 'ਤੇ ਗਹਿਰੇ ਦੁੱਖ ਦਾ ਇਜਹਾਰ ਕੀਤਾ ਹੈ। ਗੁਰਦੁਆਰਾ ਸਾਹਿਬ ਪੰਚਾਇਤ ਘਰ ਅਟਾਰੀ ਵਿਖੇ ਵਾਪਰੀ ਘਟਨਾ ਦਾ ਪਤਾ ਲੱਗਣ 'ਤੇ ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਸਤਲਾਣੀ ਸਾਹਿਬ ਦੇ ਮੈਨੇਜਰ ਅਤੇ ਪ੍ਰਚਾਰਕ ਸਿੰਘਾਂ ਨੂੰ ਮੌਕੇ 'ਤੇ ਭੇਜਿਆ ਗਿਆ ਹੈ, ਜੋ ਮਾਮਲੇ ਦੀ ਵਿਸਥਾਰਤ ਰਿਪੋਰਟ ਦੇਣਗੇ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਗੁਰਦੁਆਰਾ ਸਾਹਿਬਾਨ ਅੰਦਰ ਅੱਗ ਲੱਗਣ ਦੀਆਂ ਘਟਨਾਵਾਂ ਪ੍ਰਬੰਧਕਾਂ ਦੀ ਅਣਗਹਿਲੀ ਕਾਰਨ ਵਾਪਰਦੀਆਂ ਹਨ। ਬਹੁਤ ਵਾਰੀ ਸੰਗਤਾਂ ਨੂੰ ਅਪੀਲ ਕੀਤੀ ਗਈ ਹੈ ਕਿ ਗੁਰਦੁਆਰਾ ਸਾਹਿਬਾਨ ਅੰਦਰ ਹਰ ਸਮੇਂ ਸੇਵਾਦਾਰਾਂ ਦੀ ਹਾਜ਼ਰੀ ਯਕੀਨੀ ਬਣਾਈ ਜਾਵੇ ਅਤੇ ਬਿਨਾਂ ਲੋੜ ਤੋਂ ਬਿਜਲੀ ਉਪਕਰਣਾਂ ਨੂੰ ਚਾਲੂ ਨਾ ਰੱਖਿਆ ਜਾਵੇ। ਉਨ੍ਹਾਂ ਕਿਹਾ ਕਿ ਦੁੱਖ ਦੀ ਗੱਲ ਹੈ ਕਿ ਪ੍ਰਬੰਧਕ ਕਮੇਟੀਆਂ ਇਸ 'ਤੇ ਧਿਆਨ ਨਹੀਂ ਦਿੰਦੀਆਂ, ਜਿਸ ਕਾਰਨ ਅਜਿਹੇ ਹਾਦਸੇ ਵਾਪਰਦੇ ਹਨ। ਉਨ੍ਹਾਂ ਕਿਹਾ ਕਿ ਗੁਰਦੁਆਰਾ ਕਮੇਟੀਆਂ ਦੀ ਇਹ ਜ਼ਿੰਮੇਵਾਰੀ ਬਣਦੀ

ਹੈ ਕਿ ਉਹ ਅਜਿਹੇ ਹਾਦਸਿਆਂ ਨੂੰ ਰੋਕਣ ਲਈ ਸੰਜੀਦਾ ਹੋਣ ਅਤੇ ਗੁਰਦੁਆਰਾ ਸਾਹਿਬਾਨ ਅੰਦਰ ਬਿਜਲੀ ਦੀਆਂ ਤਾਰਾਂ ਅਤੇ ਉਪਕਰਣਾਂ ਦਾ ਸਮੇਂ-ਸਮੇ ਨਰੀਖਣ ਕਰਦੇ ਰਹਿਣ। ਇਸ ਦੇ ਨਾਲ ਇਹ ਵੀ ਯਕੀਨੀ ਬਣਾਇਆ ਜਾਵੇ ਕਿ ਗੁਰਦੁਆਰਾ ਸਾਹਿਬ ਅੰਦਰ ਹਰ ਸਮੇਂ ਇੱਕ ਸੇਵਾਦਾਰ ਦੀ ਹਾਜ਼ਰੀ ਜ਼ਰੂਰੀ ਹੋਵੇ, ਤਾਂ ਜੋ ਅਜਿਹੀਆਂ ਘਟਨਾਵਾਂ ਨੂੰ ਰੋਕਿਆ ਜਾ ਸਕੇ। ਉਨ੍ਹਾਂ ਸੰਗਤਾਂ ਨੂੰ ਵੀ ਅਪੀਲ ਕੀਤੀ ਕਿ ਉਹ ਵੀ ਸਮੇਂ-ਸਮੇਂ ਗੁਰਦੁਆਰਾ ਸਾਹਿਬਾਨ ਦੀਆਂ ਕਮੇਟੀਆਂ ਨੂੰ ਸੁਚੇਤ ਕਰਦੇ ਰਹਿਣ। ੨੪ ਅਗਸਤ

# ਦੋਹਾ ਅੰਦਰ ਪੁਲਿਸ ਕੋਲ ਪਾਵਨ ਸਰੂਪਾਂ ਬਾਰੇ ਭਾਰਤ ਸਰਕਾਰ ਸਿੱਖ ਜਗਤ ਨੂੰ ਅਸਲ ਸਥਿਤੀ ਸਪਸ਼ਟ ਕਰੇ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਵਿਦੇਸ਼ ਮੰਤਰੀ ਨੂੰ ਮਾਮਲੇ ਦੀ ਗਹਿਰੀ ਜਾਂਚ ਕਰਕੇ ਸਥਿਤੀ ਸਪਸ਼ਟ ਕਰਨ ਲਈ ਕਿਹਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਭਾਰਤ ਦੇ ਵਿਦੇਸ਼ ਮੰਤਰੀ ਸ੍ਰੀ ਐੱਸ. ਜੈਸ਼ੰਕਰ ਅਤੇ ਕਤਰ ਵਿਖੇ ਭਾਰਤ ਦੇ ਅੰਬੈਸਡਰ ਸ੍ਰੀ ਵਿਪੁਲ ਨੂੰ ਮੁੜ ਆਖਿਆ ਹੈ ਕਿ ਦੋਹਾ, ਕਤਰ ਵਿੱਚ ਪੁਲਿਸ ਪਾਸ ਰੱਖੇ ਹੋਏ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪਾਂ ਬਾਰੇ ਮੁਕੰਮਲ ਜਾਣਕਾਰੀ ਪ੍ਰਾਪਤ ਕਰਕੇ ਸਿੱਖ ਜਗਤ ਨੂੰ ਅਸਲ ਸਥਿਤੀ ਬਾਰੇ ਸਪਸ਼ਟ ਕਰਨ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਬੀਤੇ ਦਿਨ ਭਾਰਤ ਦੇ ਵਿਦੇਸ਼ ਮੰਤਰਾਲੇ ਦੇ ਬੁਲਾਰੇ ਸ੍ਰੀ ਰਣਧੀਰ ਜੈਸਵਾਲ ਵੱਲੋਂ ਇੱਕ ਬਿਆਨ ਰਾਹੀਂ ਦੱਸਿਆ ਗਿਆ ਸੀ ਕਿ ਦੋਹਾ ਪੁਲਿਸ ਕੋਲ ਮੌਜੂਦ ਇੱਕ ਪਾਵਨ ਸਰੂਪ ਵਾਪਸ ਪ੍ਰਾਪਤ ਕਰ ਲਿਆ ਗਿਆ ਹੈ, ਜਦਕਿ ਦੂਸਰੇ ਬਾਰੇ ਕਾਰਵਾਈ ਜਾਰੀ ਹੈ। ਪਰੰਤੂ ਸ਼੍ਰੋਮਣੀ ਕਮੇਟੀ ਨੂੰ ਇਸ ਬਾਰੇ ਪੁਖਤਾ ਜਾਣਕਾਰੀ ਹਾਸਲ ਹੋਈ ਹੈ ਕਿ ਦੋਵੇਂ ਹੀ ਪਾਵਨ ਸਰੂਪ ਅਜੇ ਤੱਕ ਦੋਹਾ ਪੁਲਿਸ ਕੋਲ ਹੀ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਭਾਰਤ ਸਰਕਾਰ ਸਿੱਖ ਭਾਵਨਾਵਾਂ ਨਾਲ ਦਿਲੋਂ ਜੁੜੇ ਇਸ ਮਾਮਲੇ ਵਿੱਚ ਅਸਪਸ਼ਟ ਬਿਆਨਬਾਜੀ ਨਾ ਕਰੇ ਸਗੋਂ ਸੰਜੀਦਾ ਯਤਨ ਕਰਕੇ ਪਾਵਨ ਸਰੂਪ ਸਤਿਕਾਰ ਸਹਿਤ ਵਾਪਸ ਕਰਵਾਏ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵਿਦੇਸ਼ ਮੰਤਰਾਲੇ ਦਾ ਇਸ ਗੱਲੋਂ ਸਤਿਕਾਰ ਕਰਦੀ ਹੈ ਕਿ ਉਨ੍ਹਾਂ ਨੇ ਇਸ 'ਤੇ ਯਤਨ ਅਰੰਭੇ ਹਨ, ਪਰੰਤੂ ਸਿੱਖ ਸੰਗਤ ਅੰਦਰ ਦੁਬਿਧਾ ਪੈਦਾ ਕਰਨੀ ਵੀ ਠੀਕ ਨਹੀਂ ਹੈ।

ਐਡਵੋਕੇਟ ਧਾਮੀ ਨੇ ਸਾਫ਼ ਤੌਰ 'ਤੇ ਕਿਹਾ ਕਿ ਮਿਲੀ ਜਾਣਕਾਰੀ ਅਨੁਸਾਰ ਦੋਹਾ ਵਿਖੇ ਦੋ ਧਿਰਾਂ ਪਾਸੋਂ ਤਿੰਨ ਪਾਵਨ ਸਰੂਪ ਪੁਲਿਸ ਨੇ ਆਪਣੇ ਪਾਸ ਲਏ ਸਨ, ਜਿਨ੍ਹਾਂ ਵਿੱਚੋਂ ਦੋ ਅਜੇ ਵੀ ਪੁਲਿਸ ਪਾਸ ਹੀ ਹਨ। ਉਨ੍ਹਾਂ ਆਖਿਆ ਕਿ ਸਰਕਾਰ ਦਾ ਨੁਮਾਇੰਦਾ ਜਿਸ ਇੱਕ ਪਾਵਨ ਸਰੂਪ ਦੇ ਵਾਪਸ ਕੀਤੇ ਜਾਣ ਦੀ ਗੱਲ ਕਰ ਰਿਹਾ ਹੈ ਉਹ ਤਾਂ ਕਈ ਮਹੀਨੇ ਪਹਿਲਾਂ ਹੀ ਉੱਥੋਂ ਦੇ ਸਬੰਧਤ ਸਿੱਖਾਂ ਨੇ ਪ੍ਰਾਪਤ ਕਰ ਲਿਆ ਸੀ। ਜਦਕਿ ਦੋ ਹੋਰ ਪਾਵਨ ਸਰੂਪ ਅਜੇ ਵੀ ਦੋਹਾ ਪੁਲਿਸ ਪਾਸ ਹਨ, ਜਿਨ੍ਹਾਂ ਵਿੱਚੋਂ ਕੋਈ ਵੀ ਵਾਪਸ ਨਹੀਂ ਦਿੱਤਾ ਗਿਆ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਭਾਰਤ ਦੇ ਵਿਦੇਸ਼ ਮੰਤਰੀ ਨੂੰ ਇਸ ਮਾਮਲੇ ਬਾਰੇ ਮੁਕੰਮਲ ਜਾਣਕਾਰੀ ਹਾਸਲ ਕਰਨ ਉਪਰੰਤ ਪੂਰੀ ਪਾਰਦਰਸ਼ਤਾ ਨਾਲ ਸੰਗਤ ਸਾਹਮਣੇ ਰੱਖਣ ਲਈ ਆਖਿਆ। ਉਨ੍ਹਾਂ ਕਿਹਾ ਕਿ ਸਰਕਾਰ ਦੇ ਵਿਦੇਸ਼ ਮੰਤਰਾਲੇ ਦੀ ਇਹ ਜਿੰਮੇਵਾਰੀ ਹੈ ਕਿ ਉਹ ਇਸ ਗੰਭੀਰ ਮਾਮਲੇ ਪ੍ਰਤੀ ਡੂੰਘਾਈ ਨਾਲ ਜਾਂਚ ਕਰਵਾਏ ਅਤੇ ਸਿੱਖ ਜਗਤ ਨੂੰ ਅਸਲ ਸਥਿਤੀ ਸਪਸ਼ਟ ਕਰੇ। ੨੪ ਅਗਸਤ

# ਸ਼੍ਰੋਮਣੀ ਕਮੇਟੀ ਨੇ ਪੰਜਾਬ ਸਰਕਾਰ ਨੂੰ ਲਿਖਿਆ ਪੱਤਰ

## ਸ੍ਰੀ ਕਰਤਾਰਪੁਰ ਸਾਹਿਬ ਦੇ ਦਰਸ਼ਨਾਂ ਲਈ ਜਾਣ ਵਾਲੇ ਸਰਕਾਰੀ ਕਰਮਚਾਰੀਆਂ ਨੂੰ ਵਿਦੇਸ਼ ਛੁੱਟੀ ਤੋਂ ਛੋਟ ਦੇਣ ਦੀ ਕੀਤੀ ਮੰਗ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਪੰਜਾਬ ਸਰਕਾਰ ਨੂੰ ਪੱਤਰ ਲਿਖ ਕੇ ਪਾਕਿਸਤਾਨ ਸਥਿਤ ਗੁਰਦੁਆਰਾ ਸ੍ਰੀ ਦਰਬਾਰ ਸਾਹਿਬ ਸ੍ਰੀ ਕਰਤਾਰਪੁਰ ਸਾਹਿਬ ਦੇ ਦਰਸ਼ਨਾਂ ਲਈ ਜਾਣ ਵਾਲੇ ਸਰਕਾਰੀ ਕਰਮਚਾਰੀਆਂ ਨੂੰ ਵਿਦੇਸ਼ ਛੁੱਟੀ ਤੋਂ ਛੋਟ ਦੀ ਮੰਗ ਕੀਤੀ ਹੈ। ਸ਼੍ਰੋਮਣੀ ਕਮੇਟੀ ਵੱਲੋਂ ਸਕੱਤਰ ਪ੍ਰਸੋਨਲ ਵਿਭਾਗ ਨੂੰ ਲਿਖੇ ਪੱਤਰ ਵਿਚ ਕਿਹਾ ਗਿਆ ਹੈ ਕਿ ਪ੍ਰਸੋਨਲ ਵਿਭਾਗ ਦੇ ਪੱਤਰ ਨੰਬਰ ੧੭੬ ਮਿਤੀ ੮-੧੧-੨੦੧੯ ਰਾਹੀਂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੦ ਸਾਲਾ ਪ੍ਰਕਾਸ਼ ਪੁਰਬ ਮੌਕੇ ਸ੍ਰੀ ਕਰਤਾਰਪੁਰ ਸਾਹਿਬ (ਪਾਕਿਸਤਾਨ) ਜਾਣ ਵਾਲੇ ਅਧਿਕਾਰੀਆਂ/ਕਰਮਚਾਰੀਆਂ ਨੂੰ ਵਿਦੇਸ਼ ਛੁੱਟੀ ਤੋਂ ਛੋਟ ਦਿੱਤੀ ਹੋਈ ਸੀ, ਜਿਸ ਨੂੰ ਹੁਣ ਪੰਜਾਬ ਸਰਕਾਰ ਨੇ ਅੱਗੇ ਨਹੀਂ ਵਧਾਇਆ।

ਇਸ ਸਬੰਧੀ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਨਾਲ ਸਬੰਧਤ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਪ੍ਰਤੀ ਸਿੱਖ ਸੰਗਤਾਂ ਦੀ ਵੱਡੀ ਆਸਥਾ ਹੈ। ਉਨ੍ਹਾਂ ਕਿਹਾ ਕਿ ਸਿੱਖ ਪੰਥ ਵੱਲੋਂ ਲੰਬੇ ਯਤਨਾਂ ਸਦਕਾ ਸ੍ਰੀ ਗੁਰੂ ਨਾਨਕ ਦੇਵ ਜੀ ਦੇ ੫੫੦ ਸਾਲਾ ਪ੍ਰਕਾਸ਼ ਪੁਰਬ ਮੌਕੇ ਭਾਰਤ-ਪਾਕਿਸਤਾਨ ਸਰਕਾਰਾਂ ਵੱਲੋਂ ਸੰਗਤਾਂ ਲਈ ਸ੍ਰੀ ਕਰਤਾਰਪੁਰ ਸਾਹਿਬ ਕੋਰੀਡੋਰ ਖੋਲ੍ਹਿਆ ਗਿਆ ਸੀ, ਜਿਸ ਰਾਹੀਂ ਸੰਗਤਾਂ ਸਵੇਰੇ ਦਰਸ਼ਨਾਂ ਲਈ ਜਾਂਦੀਆਂ ਹਨ ਅਤੇ ਉਸੇ ਦਿਨ ਸ਼ਾਮ ਨੂੰ ਵਾਪਸ ਆ ਜਾਂਦੀਆਂ ਹਨ। ਉਨ੍ਹਾਂ ਕਿਹਾ ਕਿ ਮੁਲਾਜ਼ਮਾਂ ਵੱਲੋਂ ਸ਼੍ਰੋਮਣੀ ਕਮੇਟੀ ਨੂੰ ਪੱਤਰ ਭੇਜੇ ਹਨ ਕਿ ਉਨ੍ਹਾਂ ਨੂੰ ਸ੍ਰੀ ਕਰਤਾਰ ਸਾਹਿਬ ਦੇ ਦਰਸ਼ਨਾਂ ਲਈ ਜਾਣ ਸਮੇਂ ਵੱਡੀਆਂ ਮੁਸ਼ਕਲਾਂ ਆ ਰਹੀਆਂ ਹਨ। ਪੰਜਾਬ ਸਰਕਾਰ ਦੇ ਜੋ ਅਧਿਕਾਰੀ/ਕਰਮਚਾਰੀ ਦਰਸ਼ਨਾਂ ਲਈ ਜਾਣਾ ਚਾਹੁੰਦੇ ਹਨ, ਉਨ੍ਹਾਂ ਨੂੰ ਵਿਦੇਸ਼ ਛੁੱਟੀ ਦੀ ਲੰਬੀ ਪ੍ਰਕਿਰਿਆ ਵਿੱਚੋਂ ਗੁਜਰਨਾ ਪੈਂਦਾ ਹੈ। ਸ. ਪ੍ਰਤਾਪ ਸਿੰਘ ਨੇ ਪੰਜਾਬ ਸਰਕਾਰ ਪਾਸੋਂ ਮੰਗ ਕੀਤੀ ਕਿ ਸਰਕਾਰ ਦੇ ਸਮੂਹ ਅਧਿਕਾਰੀ/ਕਰਮਚਾਰੀਆਂ ਨੂੰ ਵਿਦੇਸ਼ ਛੁੱਟੀ ਦੀ ਪ੍ਰਕਿਰਿਆ ਤੋਂ ਪੱਕੇ ਤੌਰ 'ਤੇ ਛੋਟ ਦਿੱਤੀ ਜਾਵੇ, ਤਾਂ ਜੋ ਉਹ ਪਾਕਿਸਤਾਨ ਸਥਿਤ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਦੇ ਦਰਸ਼ਨ ਦੀਦਾਰੇ ਕਰ ਸਕਣ। ੨੯ ਅਗਸਤ

# ਸ਼੍ਰੋਮਣੀ ਕਮੇਟੀ ਨੇ ਐਮਰਜੰਸੀ ਫ਼ਿਲਮ ਦੇ ਨਿਰਮਾਤਾਵਾਂ ਨੂੰ ਭੇਜਿਆ ਕਾਨੂੰਨੀ ਨੋਟਿਸ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸਿੱਖਾਂ ਦੇ ਕਿਰਦਾਰ ਅਤੇ ਇਤਿਹਾਸਕ ਪੱਖਾਂ ਨੂੰ ਗਲਤ ਤਰੀਕੇ ਨਾਲ ਪੇਸ਼ ਕਰਨ ਵਾਲੀ ਕੰਗਨਾ ਰਣੌਤ ਦੀ 'ਐਮਰਜੰਸੀ' ਫ਼ਿਲਮ ਦੇ ਨਿਰਮਾਤਾਵਾਂ ਨੂੰ ਕਾਨੂੰਨੀ ਨੋਟਿਸ ਭੇਜ ਕੇ ਸਿੱਖ-ਵਿਰੋਧੀ ਭਾਵਨਾ ਵਾਲੇ ਇਤਰਾਜ਼ਯੋਗ ਦ੍ਰਿਸ਼ ਕੱਟਣ ਲਈ ਕਿਹਾ ਹੈ। ਸ਼੍ਰੋਮਣੀ ਕਮੇਟੀ ਦੇ ਕਾਨੂੰਨੀ ਸਲਾਹਕਾਰ ਸ. ਅਮਨਬੀਰ ਸਿੰਘ ਸਿਆਲੀ ਵੱਲੋਂ ਭੇਜੇ ਗਏ ਨੋਟਿਸ ਵਿੱਚ ਕੰਗਨਾ ਰਣੌਤ ਸਮੇਤ ਫ਼ਿਲਮ ਦੇ ਨਿਮਰਾਤਾਵਾਂ ਨੂੰ ਜਾਰੀ ਕੀਤਾ ਗਿਆ ਟ੍ਰੇਲਰ ਵੀ ਜਨਤਕ ਅਤੇ ਸੋਸ਼ਲ ਮੀਡੀਆ ਮੰਚਾਂ ਤੋਂ ਹਟਾ ਕੇ ਸਿੱਖ ਕੌਮ ਪਾਸੋਂ ਲਿਖਤੀ ਮੁਆਫ਼ੀ ਮੰਗਣ ਲਈ ਕਿਹਾ ਗਿਆ ਹੈ।

ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਜਾਣਕਾਰੀ ਦਿੰਦਿਆਂ ਕਿਹਾ ਕਿ ਕੰਗਨਾ ਰਣੌਤ ਦੀ ਐਮਰਜੰਸੀ ਫ਼ਿਲਮ ਦਾ ਮਾਮਲਾ ਧਿਆਨ ਵਿੱਚ ਆਉਂਦਿਆਂ ਹੀ ਸਿੱਖ ਸੰਸਥਾ ਵੱਲੋਂ ਇਸ ਦੇ ਵਿਰੁੱਧ ਸਿੱਖ ਭਾਵਨਾਵਾਂ ਦੀ ਤਰਜਮਾਨੀ ਕਰਦੇ ਹੋਏ ਕਾਰਵਾਈ ਸ਼ੁਰੂ ਕਰ ਦਿੱਤੀ ਗਈ ਸੀ। ਉਨ੍ਹਾਂ ਕਿਹਾ ਇਸ ਫ਼ਿਲਮ ਉੱਤੇ ਸਭ ਤੋਂ ਪਹਿਲਾਂ ਸਖ਼ਤ ਇਤਰਾਜ਼ ਪ੍ਰਗਟ ਕਰਦਿਆਂ ਇਸ ਉੱਤੇ ਰੋਕ ਲਗਾਉਣ ਲਈ ਭਾਰਤ ਸਰਕਾਰ ਦੇ ਸੂਚਨਾ ਅਤੇ ਪ੍ਰਸਾਰਣ ਮੰਤਰੀ ਸ੍ਰੀ ਅਸ਼ਵਿਨੀ ਵੈਸ਼ਨਵ ਅਤੇ ਕੇਂਦਰੀ ਫ਼ਿਲਮ ਸੈਂਸਰ ਬੋਰਡ

ਦੇ ਚੇਅਰਮੈਨ ਸ੍ਰੀ ਪ੍ਰਸੂਨ ਜੋਸ਼ੀ ਨੂੰ ਵੱਖ-ਵੱਖ ਪੱਤਰ ਲਿਖੇ ਗਏ ਸਨ।

ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ ਅਨੁਸਾਰ ਹੁਣ ਕੰਗਨਾ ਰਣੌਤ ਸਮੇਤ ਇਸ ਫ਼ਿਲਮ ਦੇ ਨਿਰਮਾਤਾਵਾਂ ਨੂੰ ਕਾਨੂੰਨੀ ਨਟਿਸ ਭੇਜਿਆ ਗਿਆ ਹੈ। ਉਨ੍ਹਾਂ ਕਿਹਾ ਕਿ ਐਮਰਜੰਸੀ ਫ਼ਿਲਮ ਦੇ ਜਾਰੀ ਕੀਤੇ ਗਏ ਟ੍ਰੇਲਰ ਤੋਂ ਬਾਅਦ ਕਈ ਸਿੱਖ ਵਿਰੋਧੀ ਦ੍ਰਿਸ਼ ਸਾਹਮਣੇ ਆਏ ਸਨ, ਜਿਨ੍ਹਾਂ ਨਾਲ ਸਿੱਖ ਕੌਮ ਦੀਆਂ ਭਾਵਨਾਵਾਂ ਨੂੰ ਗਹਿਰੀ ਸੱਟ ਵੱਜੀ ਹੈ। ਫਿਲਮ ਵਿੱਚ ੧੯੮੪ ਦੇ ਘੱਲੂਘਾਰੇ ਦੇ ਮਹਾਨ ਸ਼ਹੀਦ ਸੰਤ ਜਰਨੈਲ ਸਿੰਘ ਖ਼ਾਲਸਾ ਭਿੰਡਰਾਂਵਾਲੇ ਸਮੇਤ ਸਿੱਖਾਂ ਦੀ ਕਿਰਦਾਰਕੁਸ਼ੀ ਕੀਤੀ ਗਈ ਹੈ ਅਤੇ ਗਲਤ ਪ੍ਰਾਪੇਗੰਡਾ ਦੇ ਆਧਾਰ 'ਤੇ ਸਿੱਖਾਂ ਨੂੰ ਦਹਿਸ਼ਤਗਰਦ ਅਤੇ ਵੱਖਵਾਦੀਆਂ ਦੇ ਰੂਪ ਵਿੱਚ ਦਿਖਾਉਣ ਦੀ ਕੋਝੀ ਹਰਕਤ ਕੀਤੀ ਗਈ ਹੈ ਜੋ ਕਿ ਬਰਦਾਸ਼ਤਯੋਗ ਨਹੀਂ ਤੇ ਸੱਚਾਈ ਤੋਂ ਕੋਹਾਂ ਦੂਰ ਹੈ।

ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਫਿਲਮ ਦਾ ਟ੍ਰੇਲਰ ਜਾਰੀ ਹੋਣ ਤੋਂ ਬਾਅਦ ਹੀ ਸਿੱਖ ਸੰਗਤ ਅੰਦਰ ਭਾਰੀ ਰੋਸ ਹੈ, ਜਿਸ ਦੇ ਮੱਦੇਨਜ਼ਰ ਸ਼੍ਰੋਮਣੀ ਕਮੇਟੀ ਵੱਲੋਂ ਕਾਨੂੰਨੀ ਕਾਰਵਾਈ ਸ਼ੁਰੂ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਜੇਕਰ ਕੰਗਨਾ ਰਣੌਤ ਤੇ ਫ਼ਿਲਮ ਨਿਰਮਾਤਾਵਾਂ ਵੱਲੋਂ ਸਿੱਖ ਵਿਰੋਧੀ ਇਤਰਾਜ਼ਯੋਗ ਦ੍ਰਿਸ਼ ਨਾ ਕੱਟੇ ਗਏ ਤਾਂ, ਤਾਂ ਉਨ੍ਹਾਂ ਖਿਲਾਫ਼ ਹਰ ਪੱਧਰ ਉੱਤੇ ਕਾਨੂੰਨੀ ਕਾਰਵਾਈ ਅੱਗੇ ਵਧਾਉਣ ਦੇ ਨਾਲ-ਨਾਲ ਸਖ਼ਤ ਵਿਰੋਧ ਕੀਤਾ ਜਾਵੇਗਾ। ੨੭ ਅਗਸਤ

# ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਪੁਰਬ ਤੇ ਚੌਥੇ ਪਾਤਸ਼ਾਹ ਜੀ ਦੇ ਪ੍ਰਕਾਸ਼ ਗੁਰਪੁਰਬ ਸਮਾਗਮਾਂ ਸਬੰਧੀ ਸਭਾ-ਸੁਸਾਇਟੀਆਂ ਨਾਲ ਇੱਕਤਰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਹਿਲਾ ਪ੍ਰਕਾਸ਼ ਪੁਰਬ ੪ ਸਤੰਬਰ ੨੦੨੪ ਅਤੇ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦਾ ਪ੍ਰਕਾਸ਼ ਗੁਰਪੁਰਬ ੧੯ ਅਕਤੂਬਰ ੨੦੨੪ ਨੂੰ ਸੰਗਤਾਂ ਦੇ ਸਹਿਯੋਗ ਨਾਲ ਸ਼ਰਧਾ ਤੇ ਸਤਿਕਾਰ ਸਹਿਤ ਮਨਾਇਆ ਜਾਵੇਗਾ। ਇਸ ਸਬੰਧ ਵਿਚ ਅੱਜ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਦੀ ਅਗਵਾਈ ਹੇਠ ਅੰਮ੍ਰਿਤਸਰ ਸ਼ਹਿਰ ਦੀਆਂ ਧਾਰਮਿਕ ਸਭਾ-ਸੁਸਾਇਟੀਆਂ ਦੇ ਪ੍ਰਤੀਨਿਧਾਂ ਨਾਲ ਇੱਕਤਰਤਾ ਕਰਕੇ ਗੁਰਪੁਰਬ ਸਬੰਧੀ ਹੋਣ ਵਾਲੇ ਸਮਾਗਮਾਂ ਬਾਰੇ ਵਿਚਾਰ-ਵਟਾਂਦਰਾ ਕੀਤਾ। ਇਸ ਮੌਕੇ ਵਿਚਾਰ ਸਾਂਝੇ ਕਰਦਿਆਂ ਸਭਾ-ਸੁਸਾਇਟੀਆਂ ਦੇ ਵੱਖ-ਵੱਖ ਨੁਮਾਇੰਦਿਆਂ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਪੁਰਬ ਅਤੇ ਚੌਥੇ ਪਾਤਸ਼ਾਹ ਜੀ ਦੇ ਪ੍ਰਕਾਸ਼ ਗੁਰਪੁਰਬ ਮੌਕੇ ਕੀਤੇ ਜਾਣ ਵਾਲੇ ਸਮਾਗਮਾਂ ਸਬੰਧੀ ਸੁਝਾਅ ਦਿੱਤੇ ਅਤੇ ਹਰ ਤਰ੍ਹਾਂ ਦਾ ਸਹਿਯੋਗ ਦੇਣ ਦਾ ਭਰੋਸਾ ਵੀ ਦਿੱਤਾ।

ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ ਅਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਨੇ ਹਾਜ਼ਰ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਮਾਗਮਾਂ ਬਾਰੇ ਜਾਣਕਾਰੀ ਦਿੰਦਿਆਂ ਕਿਹਾ ਕਿ ਹਰ ਸਾਲ ਦੀ ਤਰ੍ਹਾਂ ਇਸ ਵਾਰ ਵੀ ਗੁਰਪੁਰਬ ਮੌਕੇ ਨਗਰ ਕੀਰਤਨ, ਰਾਗ ਅਤੇ ਪੜਤਾਲ ਗਾਇਨ ਸਮਾਗਮ ਆਯੋਜਿਤ ਕੀਤੇ ਜਾਣਗੇ। ਇਸ ਤੋਂ ਇਲਾਵਾ ਰਵਾਇਤ ਅਨੁਸਾਰ ਗੁਰਪੁਰਬ ਵਾਲੇ ਦਿਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਅਲੌਕਿਕ ਜਲੌ ਸਜਾਏ ਜਾਣਗੇ ਅਤੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ, ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਹੋਣਗੇ। ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਗੁਰਪੁਰਬ ਨੂੰ ਸਮਰਪਿਤ ੧੫ ਸਤੰਬਰ ਤੋਂ ਸ਼ਹਿਰ ਦੇ ਵੱਖ-ਵੱਖ ਥਾਵਾਂ 'ਤੇ ਗੁਰਮਤਿ ਸਮਾਗਮਾਂ ਦੀ ਲੜੀ ਚਲਾਈ ਜਾਵੇਗੀ, ਜੋ ਗੁਰਪੁਰਬ ਤੱਕ

ਨਿਰੰਤਰ ਜਾਰੀ ਰਹੇਗੀ। ਇਸ ਮੌਕੇ ਪ੍ਰਮੁੱਖ ਸ਼ਖ਼ਸੀਅਤਾਂ ਨੇ ਸਭਾ-ਸੁਸਾਇਟੀਆਂ ਦੇ ਨੁਮਾਇੰਦਿਆਂ ਨੂੰ ਅਪੀਲ ਕੀਤੀ ਕਿ ਪ੍ਰਕਾਸ਼ ਪੁਰਬ ਮੌਕੇ ਸਾਰੇ ਸ਼ਹਿਰ ਨੂੰ ਰੁਸ਼ਨਾਉਣ ਅਤੇ ਸਮਾਗਮਾਂ ਵਿਚ ਸ਼ਮੂਲੀਅਤ ਲਈ ਸੰਗਤਾਂ ਨੂੰ ਪ੍ਰੇਰਿਤ ਕੀਤਾ ਜਾਵੇ।

ਇਕੱਤਰਤਾ ਮੌਕੇ ਸ਼੍ਰੋਮਣੀ ਕਮੇਟੀ ਦੇ ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਮੈਨੇਜਰ ਸ. ਜਗਤਾਰ ਸਿੰਘ ਸ਼ਹੂਰਾ, ਗਿਆਨੀ ਕਿਸ਼ਨ ਸਿੰਘ ਸੰਤਨ ਕੀ ਕੁਟੀਆ, ਸ. ਜਸਬੀਰ ਸਿੰਘ ਪੰਜਾਬ ਐਂਡ ਸਿੰਧ ਬੈਂਕ ਵਾਲੇ, ਸ. ਸੁਖਦੇਵ ਸਿੰਘ ਵੇਰਕਾ, ਸ. ਲਖਬੀਰ ਸਿੰਘ, ਸ. ਜਗਦੇਵ ਸਿੰਘ ਵਡਾਲਾ, ਬਾਬਾ ਕਸ਼ਮੀਰ ਸਿੰਘ ਭੂਰੀਵਾਲਿਆਂ ਵੱਲੋਂ ਸ. ਅਮਰਜੀਤ ਸਿੰਘ, ਸ. ਗੁਰਦੀਪ ਸਿੰਘ ਸਲੂਜਾ, ਸ. ਬਲਵਿੰਦਰ ਸਿੰਘ ਰਾਜੋਕੇ, ਭਾਈ ਗੁਰਪਾਲ ਸਿੰਘ ਬੀਬੀ ਕੌਲਾਂ ਜੀ ਭਲਾਈ ਕੇਂਦਰ, ਵੱਖ-ਵੱਖ ਸਭਾ-ਸੁਸਾਇਟੀਆਂ ਦੇ ਨੁਮਾਇੰਦਿਆਂ ਅਤੇ ਹੋਰ ਸ਼ਖ਼ਸੀਅਤਾਂ ਮੌਜੂਦ ਸਨ। ੨੭ ਸਤੰਬਰ

# ਦੋਹਾ ਕਤਰ 'ਚ ਪੁਲਿਸ ਪਾਸੋਂ ਵਾਪਸ ਲਏ ਪਾਵਨ ਸਰੂਪ ਭਾਰਤ ਲਿਆਵੇ ਕੇਂਦਰ ਸਰਕਾਰ- ਐਡਵੋਕੇਟ ਧਾਮੀ

## ਵਿਦੇਸ਼ ਮੰਤਰਾਲੇ ਵੱਲੋਂ ਦੋ ਪਾਵਨ ਸਰੂਪਾਂ ਦਾ ਮਾਮਲਾ ਹੱਲ ਕਰਨ ਲਈ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕੀਤਾ ਧੰਨਵਾਦ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੋਹਾ ਕਤਰ ਅੰਦਰ ਸਥਾਨਕ ਪੁਲਿਸ ਪਾਸੋਂ ਭਾਰਤ ਦੇ ਵਿਦੇਸ਼ ਮੰਤਰਾਲੇ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਦੋ ਪਾਵਨ ਸਰੂਪ ਵਾਪਸ ਲੈਣ ਦਾ ਸਵਾਗਤ ਕਰਦਿਆਂ, ਇਹ ਪਾਵਨ ਸਰੂਪ ਭਾਰਤ ਲਿਆਉਣ ਦੀ ਮੰਗ ਕੀਤੀ ਹੈ।

ਸ਼੍ਰੋਮਣੀ ਕਮੇਟੀ ਨੂੰ ਭਾਰਤ ਦੇ ਵਿਦੇਸ਼ ਮੰਤਰਾਲੇ ਵੱਲੋਂ ਇੱਕ ਈ-ਮੇਲ ਰਾਹੀਂ ਇਸ ਸਬੰਧੀ ਭੇਜੀ ਗਈ ਜਾਣਕਾਰੀ ਮਗਰੋਂ ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਚੰਗੀ ਗੱਲ ਹੈ ਕਿ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਅਦਬ ਸਤਿਕਾਰ ਨੂੰ ਵੇਖਦਿਆਂ ਕੇਂਦਰ ਸਰਕਾਰ ਨੇ ਸੰਜੀਦਗੀ ਨਾਲ ਕਾਰਵਾਈ ਕੀਤੀ ਹੈ। ਉਨ੍ਹਾਂ ਕਿਹਾ ਕਿ ਇਹ ਮਾਮਲਾ ਸਿੱਖ ਕੌਮ ਦੀਆਂ ਧਾਰਮਿਕ ਭਾਵਨਾਵਾਂ ਨਾਲ ਜੁੜਿਆ ਹੋਇਆ ਹੋਣ ਕਰਕੇ ਬੇਹੱਦ ਸੰਜੀਦਾ ਹੈ। ਭਾਰਤ ਸਰਕਾਰ ਨੇ ਜਿੱਥੇ ਇਸ 'ਤੇ ਆਪਣੀ ਜਿੰਮੇਵਾਰੀ ਨਾਲ ਨਿਭਾਈ ਹੈ, ਉੱਥੇ ਹੀ ਹੁਣ ਇਸ ਉੱਤੇ ਅਗਲੀ ਕਾਰਵਾਈ ਕਰਦਿਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਦੋਵੇਂ ਪਾਵਨ ਸਰੂਪ ਭਾਰਤ ਲਿਆਂਦੇ ਜਾਣ। ਉਨ੍ਹਾਂ ਕਿਹਾ ਕਿ ਦੋਹਾ ਕਤਰ ਅੰਦਰ ਪੁਲਿਸ ਪਾਸੋਂ ਵਾਪਸ ਲਏ ਗਏ ਪਾਵਨ ਸਰੂਪ ਸ਼੍ਰੋਮਣੀ ਕਮੇਟੀ ਨੂੰ ਸੌਂਪੇ ਜਾਣੇ ਚਾਹੀਦੇ ਹਨ ਤਾਂ ਜੋ ਇਨ੍ਹਾਂ ਦੀ ਅਦਬ ਸਤਿਕਾਰ ਸਹਿਤ ਸੇਵਾ ਸੰਭਾਲ ਕੀਤੀ ਜਾ ਸਕੇ ਜਾ ਸਕੇ। ੨੮ ਅਗਸਤ

# ਦੋਹਾ ਕਤਰ ਪੁਲਿਸ ਵੱਲੋਂ ਵਾਪਸ ਕੀਤੇ ਪਾਵਨ ਸਰੂਪ ਸ਼੍ਰੋਮਣੀ ਕਮੇਟੀ ਨੇ ਆਪਣੇ ਪਾਸ ਲਏ

## ਮਾਮਲੇ ਨਾਲ ਜੁੜੇ ਵਿਅਕਤੀਆਂ ਵੱਲੋਂ ਪਾਵਨ ਸਰੂਪ ਭਾਰਤ ਲਿਆਉਣ ਦੀ ਸੂਚਨਾ ਮਿਲਣ 'ਤੇ ਕੀਤੀ ਕਾਰਵਾਈ

ਅੰਮ੍ਰਿਤਸਰ- ਦੋਹਾ ਕਤਰ ਅੰਦਰ ਸਥਾਨਕ ਪੁਲਿਸ ਵੱਲੋਂ ਵਾਪਸ ਕੀਤੇ ਗਏ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਆਪਣੇ ਪਾਸ ਲੈ ਕੇ ਸ੍ਰੀ ਦਰਬਾਰ ਸਾਹਿਬ

ਸਮੂਹ 'ਚ ਸਥਿਤ ਗੁਰਦੁਆਰਾ ਬਾਬਾ ਗੁਰਬਖਸ਼ ਸਿੰਘ ਜੀ ਵਿਖੇ ਸੁਸ਼ੋਭਿਤ ਕਰ ਦਿੱਤੇ ਹਨ।

ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਲੰਘੀ ਰਾਤ ਇਹ ਸੂਚਨਾ ਮਿਲੀ ਸੀ ਕਿ ਦੋਹਾ ਪੁਲਿਸ ਵੱਲੋਂ ਵਾਪਸ ਕੀਤੇ ਗਏ ਪਾਵਨ ਸਰੂਪ ਲੈ ਕੇ ਇਸ ਮਾਮਲੇ ਨਾਲ ਸਬੰਧਤ ਵਿਅਕਤੀ ਹਵਾਈ ਉਡਾਨ ਰਾਹੀਂ ਸ੍ਰੀ ਗੁਰੂ ਰਾਮਦਾਸ ਅੰਤਰਰਾਸ਼ਟਰੀ ਹਵਾਈ ਅੱਡਾ, ਸ੍ਰੀ ਅੰਮ੍ਰਿਤਸਰ ਵਿਖੇ ਪੁੱਜ ਰਹੇ ਹਨ। ਜਿਸ ਉੱਤੇ ਤੁਰੰਤ ਕਾਰਵਾਈ ਕਰਦਿਆਂ ਸ਼੍ਰੋਮਣੀ ਕਮੇਟੀ ਨੇ ਹਵਾਈ ਅੱਡੇ ਤੋਂ ਇਹ ਪਾਵਨ ਸਰੂਪ ਸਬੰਧਤ ਵਿਅਕਤੀਆਂ ਪਾਸੋਂ ਪ੍ਰਾਪਤ ਕਰਕੇ ਪਾਲਕੀ ਸਾਹਿਬ ਵਾਲੀ ਗੱਡੀ ਰਾਹੀਂ ਮਰਯਾਦਾ ਅਤੇ ਸਤਿਕਾਰ ਸਹਿਤ ਲਿਆ ਕੇ ਗੁਰਦੁਆਰਾ ਬਾਬਾ ਗੁਰਬਖਸ਼ ਸਿੰਘ ਵਿਖੇ ਸੁਸ਼ੋਭਿਤ ਕਰ ਦਿੱਤੇ ਹਨ। ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਅਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਦਿਸ਼ਾ-ਨਿਰਦੇਸ਼ਾਂ 'ਤੇ ਇਹ ਕਾਰਵਾਈ ਕੀਤੀ ਗਈ ਹੈ। ਉਨ੍ਹਾਂ ਇਹ ਵੀ ਜਾਣਕਾਰੀ ਦਿੱਤੀ ਕਿ ਮਾਮਲੇ ਦੀ ਰਿਪੋਰਟ ਪਾਵਨ ਸਰੂਪ ਪ੍ਰਾਪਤ ਕਰਨ ਗਏ ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮਾਂ ਪਾਸੋਂ ਲੈ ਕੇ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਭੇਜ ਦਿੱਤੀ ਜਾਵੇਗੀ। ੨੯ ਅਗਸਤ

# ਮੀਰੀ ਪੀਰੀ ਦਾ ਸਿਧਾਂਤ ਪੰਥ ਵਿਰੋਧੀ ਤਾਕਤਾਂ ਨੂੰ ਹਮੇਸ਼ਾ ਰੜਕਦਾ ਰਿਹੈ- ਐਡਵੋਕੇਟ ਧਾਮੀ

## ਤੀਸਰੇ ਤੇ ਚੌਥੇ ਪਾਤਸ਼ਾਹ ਨਾਲ ਸਬੰਧਤ ਸ਼ਤਾਬਦੀ ਨੂੰ ਸਮਰਪਿਤ ਵਿਸ਼ੇਸ਼ ਸੈਮੀਨਾਰ ਆਯੋਜਿਤ

ਅੰਮ੍ਰਿਤਸਰ- ਗੁਰੂ ਸਾਹਿਬਾਨ ਦਾ ਫ਼ਲਸਫ਼ਾ ਸਿੱਖ ਦੇ ਸ਼ਖਸੀ ਜੀਵਨ ਦੀ ਘਾੜਤ ਘੜਨ ਦੇ ਨਾਲ-ਨਾਲ ਪੰਥਕ ਅਗਵਾਈ ਲਈ ਵੀ ਬੇਹੱਦ ਅਹਿਮ ਹੈ, ਪਰੰਤੂ ਪੰਥ ਵਿਰੋਧੀ ਤਾਕਤਾਂ ਸਿੱਖਾਂ ਦੀ ਇਸ ਵਿਰਾਸਤ ਅਤੇ ਸਿਧਾਂਤਾਂ ਨੂੰ ਸੱਟ ਮਾਰਨ ਲਈ ਲਗਾਤਾਰ ਕੋਝੇ ਯਤਨ ਕਰਦੀਆਂ ਰਹੀਆਂ ਹਨ। ਇਹ ਵਿਚਾਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ੍ਰੀ ਗੁਰੂ ਰਾਮਦਾਸ ਜੀ ਦੇ ੪੫੦ ਸਾਲਾ ਗੁਰਿਆਈ ਦਿਵਸ ਤੇ ਸ੍ਰੀ ਗੁਰੂ ਅਮਰਦਾਸ ਜੀ ਦੇ ੪੫੦ ਸਾਲਾ ਜੋਤੀ ਜੋਤਿ ਦਿਵਸ ਨੂੰ ਸਮਰਪਿਤ ਖ਼ਾਲਸਾ ਕਾਲਜ ਅੰਮ੍ਰਿਤਸਰ ਵਿਖੇ ਧਰਮ ਪ੍ਰਚਾਰ ਕਮੇਟੀ ਵੱਲੋਂ ਕਰਵਾਏ ਗਏ ਵਿਸ਼ੇਸ਼ ਸੈਮੀਨਾਰ ਦੌਰਾਨ ਸੰਬੋਧਨ ਕਰਦਿਆਂ ਪ੍ਰਗਟਾਏ। ਉਨ੍ਹਾਂ ਆਖਿਆ ਕਿ ਗੁਰੂ ਸਾਹਿਬਾਨ ਵੱਲੋਂ ਦੁਨੀਆ ਦੇ ਧਾਰਮਿਕ ਇਤਿਹਾਸ ਅੰਦਰ ਇੱਕ ਨਿਰਾਲੀ ਵਿਚਾਰਧਾਰਾ ਦਿੱਤੀ ਗਈ। ਐਡਵੋਕੇਟ ਧਾਮੀ ਨੇ ਕਿਹਾ ਕਿ ਅੱਜ ਜਦੋਂ ਸਿੱਖ ਕੌਮ ਤੀਜੇ ਅਤੇ ਚੌਥੇ ਪਾਤਸ਼ਾਹ ਜੀ ਨਾਲ ਸਬੰਧਤ ਦੋ ਅਹਿਮ ਸ਼ਤਾਬਦੀਆਂ ਮਨਾ ਰਹੀ ਹੈ ਤਾਂ ਕੌਮੀ ਫ਼ਰਜ਼ ਬਣਦਾ ਹੈ ਕਿ ਗੁਰੂ ਸਾਹਿਬਾਨ ਵੱਲੋਂ ਸਿੱਖੀ ਦੇ ਪ੍ਰਚਾਰ ਪ੍ਰਸਾਰ ਜੋ ਸੰਸਥਾਗਤ ਉਪਰਾਲੇ ਕੀਤੇ ਉਸ ਦੀ ਸੇਧ ਵਿੱਚ ਅੱਗੇ ਵਧਿਆ ਜਾਵੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਧਾਰਮਿਕ ਅਤੇ ਪੰਥਕ ਸੁਮੇਲ ਦੀ ਗੱਲ ਕਰਦਿਆਂ ਕਿਹਾ ਕਿ ਅੱਜ ਮੀਰੀ-ਪੀਰੀ ਦਾ ਸਿੱਖ ਸਿਧਾਂਤ ਵਿਰੋਧੀਆਂ ਨੂੰ ਰੜਕ ਰਿਹਾ ਹੈ। ਇਨ੍ਹਾਂ ਦਾ ਸਾਰਾ ਜ਼ੋਰ ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਇੱਕ ਦੂਜੇ ਤੋਂ ਦੂਰ ਕਰਨ 'ਤੇ ਲੱਗਾ ਹੋਇਆ ਹੈ। ਉਨ੍ਹਾਂ ਸੰਗਤ ਨੂੰ ਅਪੀਲ ਕੀਤੀ ਜਿੱਥੇ ਅਸੀਂ ਪੰਥਕ ਪਹਿਰੇਦਾਰੀ ਕਰਨੀ ਹੈ ਉੱਥੇ ਅੱਜ ਸਮਾਜ ਨੂੰ ਵੰਡਣ ਵਾਲੀਆਂ ਸ਼ਕਤੀਆਂ ਦਾ ਮੁਕਾਬਲਾ ਵੀ ਕਰਨਾ ਹੈ।

ਸੈਮੀਨਾਰ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਪਰਵਿੰਦਰਪਾਲ ਸਿੰਘ, ਪ੍ਰਸਿੱਧ ਸਿੱਖ ਵਿਦਵਾਨ ਡਾ. ਹਰਭਜਨ ਸਿੰਘ ਡੇਹਰਾਦੂਨ, ਡਾ. ਪਰਮਵੀਰ ਸਿੰਘ ਪੰਜਾਬੀ

ਯੂਨੀਵਰਸਿਟੀ ਪਟਿਆਲਾ ਤੇ ਡਾ. ਇੰਦਰਜੀਤ ਸਿੰਘ ਗੋਗੋਆਣੀ ਪ੍ਰਿੰਸੀਪਲ ਖ਼ਾਲਸਾ ਕਾਲਜ ਸੀਨੀਅਰ ਸੈਕੰਡਰੀ ਸਕੂਲ ਨੇ ਸ੍ਰੀ ਗੁਰੂ ਰਾਮਦਾਸ ਜੀ ਦੇ ਜੀਵਨ ਤੇ ਵਿਚਾਰਧਾਰਾ ਬਾਰੇ ਅਹਿਮ ਅਤੇ ਖੋਜ ਭਰਪੂਰ ਵਿਚਾਰ ਪ੍ਰਗਟ ਕੀਤੇ। ਬੁਲਾਰਿਆਂ ਨੇ ਕਿਹਾ ਕਿ ਗੁਰੂ ਦੀ ਪਾਵਨ ਬਾਣੀ ਵਿੱਚੋਂ ਮਨੁੱਖੀ ਜੀਵਨ ਦੇ ਵਿਕਾਸ ਲਈ ਸਰਬਪੱਖੀ ਉਪਦੇਸ਼ ਪ੍ਰਾਪਤ ਹੁੰਦਾ ਹੈ। ਉਨ੍ਹਾਂ ਗੁਰਬਾਣੀ ਦੇ ਵਿਭਿੰਨ ਪਹਿਲੂਆਂ ਦੇ ਨਾਲ-ਨਾਲ ਇਤਿਹਾਸ ਅੰਦਰ ਸ੍ਰੀ ਅੰਮ੍ਰਿਤਸਰ ਸ਼ਹਿਰ ਦੀ ਵਿਲੱਖਣਤਾ ਬਾਰੇ ਉਭਰਵੇਂ ਵਿਚਾਰ ਸਾਂਝੇ ਕੀਤੇ। ਵਿਦਵਾਨ ਬੁਲਾਰਿਆਂ ਨੇ ਕਿਹਾ ਕਿ ਪੂਰੇ ਵਿਸ਼ਵ ਵਿੱਚ ਵੱਸਦੇ ਸਿੱਖਾਂ ਲਈ ਸ੍ਰੀ ਗੁਰੂ ਰਾਮਦਾਸ ਜੀ ਦੀ ਵਸਾਈ ਨਗਰੀ ਸ੍ਰੀ ਅੰਮ੍ਰਿਤਸਰ ਬੇਹੱਦ ਅਹਿਮ ਹੈ ਕਿਉਂਕਿ ਇੱਥੇ ਸਥਿਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਹਰ ਸਿੱਖ ਦੇ ਹਿਰਦੇ ਵਿੱਚ ਧੜਕਦਾ ਹੈ। ਸੈਮੀਨਾਰ ਦੀ ਆਰੰਭਤਾ ਮੌਕੇ ਖ਼ਾਲਸਾ ਕਾਲਜ ਦੇ ਪ੍ਰਿੰਸੀਪਲ ਡਾ. ਮਹਿਲ ਸਿੰਘ ਨੇ ਜਿੱਥੇ ਸਵਾਗਤੀ ਸ਼ਬਦ ਕਹੇ ਉੱਥੇ ਸੈਮੀਨਾਰ ਵਿਚ ਪਹੁੰਚਣ ਲਈ ਸਾਰਿਆਂ ਦਾ ਧੰਨਵਾਦ ਵੀ ਕੀਤਾ।

ਸੈਮੀਨਾਰ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਤੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸਾਹਿਬਾਨ ਅਤੇ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਬੁਲਾਰਿਆਂ ਨੂੰ ਸਨਮਾਨਿਤ ਕੀਤਾ। ਇਸ ਤੋਂ ਇਲਾਵਾ ਧਰਮ ਪ੍ਰਚਾਰ ਕਮੇਟੀ ਵੱਲੋਂ ਕਰਵਾਈ ਜਾਂਦੀ ਧਾਰਮਿਕ ਪ੍ਰੀਖਿਆ ਅਤੇ ਸਿੱਖ ਧਰਮ ਅਧਿਐਨ ਪੱਤਰ ਵਿਹਾਰ ਕੋਰਸ ਵਿੱਚ ਮੋਹਰੀ ਸਥਾਨ ਹਾਸਲ ਕਰਨ ਵਾਲੇ ਬੱਚਿਆਂ ਨੂੰ ਵੀ ਵਜ਼ੀਫ਼ਾ ਰਾਸ਼ੀ ਦੇ ਕੇ ਸਨਮਾਨਿਤ ਕੀਤਾ ਗਿਆ।

ਸੈਮੀਨਾਰ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਗੁਰਮੀਤ ਸਿੰਘ ਬੂਹ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਸਤਪਾਲ ਸਿੰਘ ਤਲਵੰਡੀ ਭਾਈ, ਸ. ਦਰਸ਼ਨ ਸਿੰਘ ਸ਼ੇਰਖਾਂ, ਸ. ਅਮਰੀਕ ਸਿੰਘ ਸ਼ਾਹਪੁਰ, ਬੀਬੀ ਕਿਰਨਜੋਤ ਕੌਰ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ, ਸ. ਮਨਜੀਤ ਸਿੰਘ ਤਲਵੰਡੀ, ਸ. ਸੁਖਬੀਰ ਸਿੰਘ, ਖਾਲਸਾ ਕਾਲਜ ਦੇ ਪ੍ਰਿੰਸੀਪਲ ਸ. ਮਹਿਲ ਸਿੰਘ, ਡਾ. ਅਮਰਜੀਤ ਸਿੰਘ, ਸ. ਹਰਦੀਪ ਸਿੰਘ, ਪ੍ਰਿੰਸੀਪਲ ਕੁਲਵਿੰਦਰ ਸਿੰਘ, ਡਾ. ਮੁਹੱਬਤ ਸਿੰਘ, ਡਾ. ਜਸਪਾਲ ਸਿੰਘ, ਪ੍ਰਿੰਸੀਪਲ ਸਵਰਨ ਸਿੰਘ ਤੁਗਲਵਾਲ, ਪ੍ਰਿੰਸੀਪਲ ਮਨਜੀਤ ਕੌਰ, ਇੰਚਾਰਜ ਡਾ. ਜੋਗੇਸ਼ਵਰ ਸਿੰਘ, ਡਾ. ਰਾਜਵਿੰਦਰ ਸਿੰਘ ਜੋਗਾ, ਬੀਬੀ ਅਮਰਜੀਤ ਕੌਰ, ਬੀਬੀ ਰਣਜੀਤ ਕੌਰ, ਸ. ਕਰਤਾਰ ਸਿੰਘ, ਹੈੱਡ ਪ੍ਰਚਾਰਕ ਭਾਈ ਜਗਦੇਵ ਸਿੰਘ, ਪ੍ਰਿੰ: ਪ੍ਰੀਤ ਕੌਰ ਨਾਗਪਾਲ ਆਦਿ ਮੌਜੂਦ ਸਨ।

੩੦ ਅਗਸਤ

# ਐਡਵੋਕੇਟ ਧਾਮੀ ਨੇ 1984 ਸਿੱਖ ਕਤਲੇਆਮ ਨਾਲ ਜੁੜੇ ਇਕ ਮਾਮਲੇ 'ਚ ਅਦਾਲਤ ਵੱਲੋਂ ਜਗਦੀਸ਼ ਟਾਈਟਲਰ 'ਤੇ ਦੋਸ਼ ਆਇਦ ਕਰਨ ਦਾ ਕੀਤਾ ਸਵਾਗਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ੧੯੮੪ ਸਿੱਖ ਕਤਲੇਆਮ ਨਾਲ ਜੁੜੇ ਇਕ ਮਾਮਲੇ ਵਿਚ ਦਿੱਲੀ ਦੀ ਰਾਊਜ਼ ਐਵੀਨਿਊ ਦੀ ਅਦਾਲਤ

ਵੱਲੋਂ ਦੋਸ਼ ਆਇਦ ਕਰਨ ਦਾ ਸਵਾਗਤ ਕਰਦਿਆਂ ਕਿਹਾ ਕਿ ਇਸ ਨਾਲ ਪੀੜਤਾਂ ਨੂੰ ਇਨਸਾਫ਼ ਦੀ ਆਸ ਬੱਝੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਜਗਦੀਸ਼ ਟਾਈਟਲਰ ਨੇ ੧੯੮੪ ਸਿੱਖ ਕਤਲੇਆਮ ਦੌਰਾਨ ਪੁਲਬੰਗਸ ਗੁਰਦੁਆਰਾ ਸਾਹਿਬ ਵਿਖੇ ਸਿੱਖਾਂ 'ਤੇ ਹਮਲਾ ਕਰਨ ਵਾਲੀ ਭੀੜ ਦੀ ਅਗਵਾਈ ਕੀਤੀ ਸੀ, ਜਿਸ ਦੌਰਾਨ ਤਿੰਨ ਸਿੱਖਾਂ ਦਾ ਕਤਲ ਹੋਇਆ ਸੀ। ਉਨ੍ਹਾਂ ਕਿਹਾ ਕਿ ਕਰੀਬ ੪੦ ਸਾਲ ਤੋਂ ਪੀੜਤ ਇਨਸਾਫ਼ ਦੀ ਉਡੀਕ ਕਰ ਰਹੇ ਹਨ, ਜਿਨ੍ਹਾਂ ਨੂੰ ਦੋਸ਼ ਦਾਖ਼ਲ ਹੋਣ ਨਾਲ ਆਸ ਬੱਝੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਹਰ ਸਮੇਂ ਪੀੜਤਾਂ ਦੇ ਨਾਲ ਖੜ੍ਹੀ ਹੈ ਅਤੇ ਕੇਸ ਵਿਚ ਹਰ ਤਰ੍ਹਾਂ ਦੀ ਕਾਨੂੰਨੀ ਚਾਰਾਜੋਈ ਲਈ ਸਹਾਇਤਾ ਕਰ ਰਹੀ ਹੈ।

ਐਡਵੋਕੇਟ ਧਾਮੀ ਨੇ ੧੯੮੪ ਦਾ ਸਿੱਖ ਕਤਲੇਆਮ ਮਨੁੱਖੀ ਇਤਿਹਾਸ ਵਿਚ ਮਾਨਵ ਵਿਰੋਧੀ ਕਰੂਰਕਾਰੇ ਵਜੋਂ ਅੰਕਤ ਹੈ, ਜਿਸ ਦੇ ਪੀੜਤਾਂ ਨੂੰ ਇਨਸਾਫ਼ ਲਈ ਲੰਮਾਂ ਸੰਘਰਸ਼ ਲੜਨਾ ਪੈ ਰਿਹਾ ਹੈ। ਉਨ੍ਹਾਂ ਕਿਹਾ ਕਿ ਜਗਦੀਸ਼ ਟਾਈਟਲਰ ਨੂੰ ਸਖ਼ਤ ਤੋਂ ਸਖ਼ਤ ਸਜ਼ਾ ਮਿਲਣੀ ਚਾਹੀਦੀ ਹੈ, ਤਾਂ ਜੋ ਪੀੜਤਾਂ ਨੂੰ ਇਨਸਾਫ਼ ਮਿਲ ਸਕੇ। ੩੦ ਅਗਸਤ

# ਪੰਜਾਬ ਦੇ ਰਾਜਪਾਲ ਸ੍ਰੀ ਗੁਲਾਬ ਚੰਦ ਕਟਾਰੀਆ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

## ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਤੇ ਅਧਿਕਾਰੀਆਂ ਨੇ ਸੂਚਨਾ ਕੇਂਦਰ ਵਿਖੇ ਕੀਤਾ ਸਨਮਾਨਿਤ

ਅੰਮ੍ਰਿਤਸਰ- ਪੰਜਾਬ ਦੇ ਨਵੇਂ ਰਾਜਪਾਲ ਸ੍ਰੀ ਗੁਲਾਬ ਚੰਦ ਕਟਾਰੀਆ ਅੱਜ ਆਪਣੇ ਪਰਿਵਾਰਕ ਮੈਂਬਰਾਂ ਸਮੇਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਏ। ਇਸ ਮੌਕੇ ਉਨ੍ਹਾਂ ਨਾਲ ਪੰਜਾਬ ਦੇ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਵੀ ਮੌਜੂਦ ਸਨ। ਪਾਵਨ ਅਸਥਾਨ ਦੇ ਦਰਸ਼ਨ ਕਰਨ ਉਪਰੰਤ ਰਾਜਪਾਲ ਸ੍ਰੀ ਗੁਲਾਬ ਚੰਦ ਕਟਾਰੀਆ ਨੂੰ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ ਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਪੰਜਾਬ ਦੇ ਰਾਜਪਾਲ ਸ੍ਰੀ ਗੁਲਾਬ ਚੰਦ ਕਟਾਰੀਆ ਨੇ ਕਿਹਾ ਕਿ ਸਿੱਖ ਗੁਰੂ ਸਾਹਿਬਾਨ ਦੀਆਂ ਕੁਰਬਾਨੀਆਂ ਸਦਕਾ ਦੇਸ਼ ਅਤੇ ਦੇਸ਼ ਦੀ ਸੰਸਕ੍ਰਿਤੀ ਸਾਡੇ ਪਾਸ ਸੁਰੱਖਿਅਤ ਹੈ। ਉਨ੍ਹਾਂ ਕਿਹਾ ਕਿ ਦੇਸ਼ ਦਾ ਹਰ ਬਾਸ਼ਿੰਦਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣਾ ਚਾਹੁੰਦਾ ਹੈ। ਉਹ ਵੀ ਨਵੀਂ ਜ਼ੁੰਮੇਵਾਰੀ ਮਿਲਣ 'ਤੇ ਗੁਰੂ ਸਾਹਿਬ ਦਾ ਅਸ਼ੀਰਵਾਦ ਲੈਣ ਆਏ ਹਨ, ਤਾਂ ਕਿ ਆਪਣੇ ਖੇਤਰ ਵਿਚ ਇਮਾਨਦਾਰੀ ਨਾਲ ਲੋਕਾਂ ਦੀ ਸੇਵਾ ਕਰ ਸਕਣ।

ਇਸੇ ਦੌਰਾਨ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਪੂਰੇ ਵਿਸ਼ਵ ਦੇ ਲੋਕਾਂ ਲਈ ਸ਼ਰਧਾ ਦਾ ਕੇਂਦਰ ਹੈ ਅਤੇ ਇਥੇ ਨਤਮਸਤਕ ਹੋ ਕੇ ਸੰਗਤਾਂ ਦੇ ਨਾਲ-ਨਾਲ ਪ੍ਰਮੁੱਖ ਸ਼ਖ਼ਸੀਅਤਾਂ ਵੀ ਸ਼ਰਧਾ ਪ੍ਰਗਟਾਉਂਦੀਆਂ ਹਨ। ਉਨ੍ਹਾਂ ਕਿਹਾ ਕਿ ਅੱਜ ਪੰਜਾਬ ਦੇ ਨਵੇਂ ਬਣੇ ਰਾਜਪਾਲ ਸ੍ਰੀ ਗੁਲਾਬ ਚੰਦ ਕਟਾਰੀਆ ਨਤਮਸਤਕ ਹੋਣ ਪੁੱਜੇ ਹਨ, ਜਿਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਸਨਮਾਨ ਦਿੱਤਾ ਗਿਆ ਹੈ। ਇਸ ਮੌਕੇ ਪੰਜਾਬ ਦੇ ਕੈਬਨਿਟ ਮੰਤਰੀ ਸ. ਕੁਲਦੀਪ ਸਿੰਘ ਧਾਲੀਵਾਲ ਤੇ ਸ. ਹਰਭਜਨ ਸਿੰਘ ਈਟੀਓ, ਮੈਨੇਜਰ ਸ. ਨਰਿੰਦਰ ਸਿੰਘ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ ਸਮੇਤ ਹੋਰ ਮੌਜੂਦ ਸਨ। ੩੧ ਅਗਸਤ

# ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਗੁਰਦੀਪ ਸਿੰਘ ਮਟੀਆ ਨੂੰ ਸੇਵਾ ਮੁਕਤ ਹੋਣ 'ਤੇ ਕੀਤਾ ਸਨਮਾਨਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਤੋਂ ਅੱਜ ਸੇਵਾ ਮੁਕਤ ਹੋਏ ਮੀਤ ਸਕੱਤਰ ਸ. ਗੁਰਦੀਪ ਸਿੰਘ ਮਟੀਆ ਨੂੰ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵਡ, ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ ਅਧਿਕਾਰੀਆਂ ਨੇ ਗੁਰੂ ਬਖਸ਼ਿਸ਼ ਸਿਰੋਪਾਓ, ਸ੍ਰੀ ਸਾਹਿਬ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਮਾਡਲ ਦੇ ਕੇ ਸਨਮਾਨਤ ਕੀਤਾ। ਇਸ ਮੌਕੇ ਬੁਲਾਰਿਆਂ ਨੇ ਸ. ਗੁਰਦੀਪ ਸਿੰਘ ਦੇ ਕੰਮ ਦੀ ਸ਼ਲਾਘਾ ਕਰਦਿਆਂ ਕਿਹਾ ਕਿ ਇਨ੍ਹਾਂ ਨੇ ਆਪਣੇ ਜ਼ੁੰਮੇ ਲੱਗੀ ਡਿਊਟੀ ਨੂੰ ਪੂਰੀ ਤਨਦੇਹੀ ਨਾਲ ਨਿਭਾਇਆ ਹੈ ਅਤੇ ਆਸ ਕਰਦੇ ਹਾਂ ਕਿ ਭਵਿੱਖ ਵਿਚ ਨਿਸ਼ਕਾਮ ਭਾਵਨਾ ਨਾਲ ਸਿੱਖ ਸੰਸਥਾ ਨੂੰ ਸਹਿਯੋਗ ਕਰਦੇ ਰਹਿਣਗੇ।

ਇਸ ਮੌਕੇ ਜਥੇਦਾਰ ਮੋਹਨ ਸਿੰਘ ਮਟੀਆ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਕੁਲਦੀਪ ਸਿੰਘ ਰੋੜੇ, ਪ੍ਰੋ. ਸੁਖਦੇਵ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਜਤਿੰਦਰਪਾਲ ਸਿੰਘ, ਸ. ਕਰਤਾਰ ਸਿੰਘ. ਸ. ਬਲਜੀਤ ਸਿੰਘ, ਸਾਬਕਾ ਮੁਲਾਜ਼ਮ ਸ. ਸਤਪਾਲ ਸਿੰਘ ਧਰਮਕੋਟ, ਸ. ਸੁਖਜਿੰਦਰ ਸਿੰਘ ਫਰੀਦਕੋਟ, ਸ. ਕੁਲਦੀਪ ਸਿੰਘ ਖਾਲਸਾ ਅਤੇ ਸੇਵਾ ਮੁਕਤ ਕਰਮਚਾਰੀਆਂ ਦੇ ਪਰਿਵਾਰਕ ਮੈਂਬਰ ਹਾਜ਼ਰ ਸਨ। ੩੧ ਅਗਸਤ

# ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਦੀ 450 ਸਾਲਾ ਸ਼ਤਾਬਦੀ ਨੂੰ ਸਮਰਪਿਤ

## ਗੁਰਦੁਆਰਾ ਸੰਨ੍ਹ ਸਾਹਿਬ ਬਾਸਰਕੇ ਗਿੱਲਾਂ ਤੋਂ ਸ੍ਰੀ ਗੋਇੰਦਵਾਲ ਸਾਹਿਬ ਤੱਕ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਸ੍ਰੀ ਗੁਰੂ ਰਾਮਦਾਸ ਜੀ ਦੇ ਗੁਰਿਆਈ ਦਿਵਸ ਅਤੇ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ-ਜੋਤਿ ਦਿਵਸ ਦੀ ੪੫੦ ਸਾਲਾ ਸ਼ਤਾਬਦੀ ਸਬੰਧੀ ਅੱਜ ਗੁਰਦੁਆਰਾ ਸੰਨ੍ਹ ਸਾਹਿਬ ਬਾਸਰਕੇ ਗਿੱਲਾਂ ਤੋਂ ਗੁਰਦੁਆਰਾ ਸ੍ਰੀ ਬਾਉਲੀ ਸਾਹਿਬ, ਸ੍ਰੀ ਗੋਇੰਦਵਾਲ ਸਾਹਿਬ ਲਈ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਤਰ ਛਾਇਆ ਅਤੇ ਪੰਜ ਪਿਆਰਿਆਂ ਦੀ ਅਗਵਾਈ ਵਿਚ ਪੰਥਕ ਜਾਹੋ-ਜਲਾਲ ਨਾਲ ਨਗਰ ਕੀਰਤਨ ਸਜਾਇਆ ਗਿਆ। ਨਗਰ ਕੀਰਤਨ ਦੀ ਆਰੰਭਤਾ ਤੋਂ ਪਹਿਲਾਂ ਗੁਰਦੁਆਰਾ ਸੰਨ੍ਹ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ ਅਤੇ ਗੁਰਮਤਿ ਸਮਾਗਮ ਹੋਇਆ। ਇਸ ਮੌਕੇ ਉਚੇਚੇ ਤੌਰ 'ਤੇ ਪਹੁੰਚੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਸੰਬੋਧਨ ਕਰਦਿਆਂ ਕਿਹਾ ਕਿ ਬਾਸਰਕੇ ਨਗਰ ਸਿੱਖ ਇਤਿਹਾਸ ਅੰਦਰ ਬਹੁਤ ਅਹਿਮੀਅਤ ਵਾਲਾ ਹੈ, ਕਿਉਂਕਿ ਇਥੇ ਤੀਸਰੇ ਪਾਤਸ਼ਾਹ ਸ੍ਰੀ ਗੁਰੂ ਅਮਰਦਾਸ ਜੀ ਦਾ ਪ੍ਰਕਾਸ਼ ਹੋਇਆ ਹੈ। ਇਸ ਤੋਂ ਇਲਾਵਾ ਇਹ ਨਗਰ ਸ੍ਰੀ ਗੁਰੂ ਰਾਮਦਾਸ ਜੀ ਦਾ ਨਾਨਕਾ ਪਿੰਡ ਵੀ

ਹੈ ਅਤੇ ਭਾਈ ਗੁਰਦਾਸ ਜੀ ਵੀ ਇਸੇ ਨਗਰ ਤੋਂ ਹੋਏ ਹਨ। ਸ੍ਰੀ ਗੁਰੂ ਅੰਗਦ ਦੇਵ ਜੀ ਦੀ ਸਪੁੱਤਰੀ ਬੀਬੀ ਅਮਰੋ ਜੀ ਵੀ ਇਸੇ ਨਗਰ ਵਿਚ ਵਿਆਹੇ ਹੋਏ ਸਨ। ਏਨੇ ਵੱਡੇ ਇਤਿਹਾਸਕ ਮਹੱਤਵ ਵਾਲੇ ਨਗਰ ਨੂੰ ਉਭਾਰਨ ਵੱਲ ਕੌਮ ਨੂੰ ਤਵੱਜੋਂ ਦੇਣੀ ਚਾਹੀਦੀ ਹੈ। ਉਨ੍ਹਾਂ ਕਿਹਾ ਕਿ ੪੫੦ ਸਾਲਾ ਸ਼ਤਾਬਦੀ ਸਮਾਗਮਾਂ ਦੇ ਚਲਦਿਆਂ ਵੱਡੀ ਲੋੜ ਹੈ ਕਿ ਇਸ ਮਹਾਨ ਇਤਿਹਾਸਕ ਨਗਰ ਦੇ ਇਤਿਹਾਸ ਨੂੰ ਵੱਧ ਤੋਂ ਵੱਧ ਪ੍ਰਚਾਰਿਆ ਜਾਵੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਖਿਆ ਕਿ ਸ਼ਤਾਬਦੀ ਦਿਹਾੜੇ ਸਿੱਖ ਕੌਮ ਲਈ ਬੇਹੱਦ ਅਹਿਮ ਹਨ, ਕਿਉਂਕਿ ਇਨ੍ਹਾਂ ਦੌਰਾਨ ਸਿੱਖੀ ਪ੍ਰਚਾਰ ਪ੍ਰਸਾਰ ਦੀ ਲਹਿਰ ਕੌਮ ਅੰਦਰ ਇਕ ਹੁਲਾਰਾ ਪੈਦਾ ਕਰਦੀ ਹੈ। ਉਨ੍ਹਾਂ ਕੌਮ ਨੂੰ ਅਪੀਲ ਕੀਤੀ ਕਿ ਅੱਜ ਤੋਂ ਆਰੰਭ ਹੋਏ ਸ਼ਤਾਬਦੀ ਸਮਾਗਮਾਂ ਵਿਚ ਭਰਵੀਂ ਸ਼ਮੂਲੀਅਤ ਕੀਤੀ ਜਾਵੇ ਅਤੇ ਖ਼ਾਸ ਤੌਰ 'ਤੇ ੧੬ ਤੋਂ ੧੮ ਸਤੰਬਰ ਤੱਕ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਹੋਣ ਵਾਲੇ ਮੁੱਖ ਸ਼ਤਾਬਦੀ ਸਮਾਗਮਾਂ ਦਾ ਹਿੱਸਾ ਜ਼ਰੂਰ ਬਣਿਆ ਜਾਵੇ। ਇਸ ਤੋਂ ਪਹਿਲਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ। ਸੰਗਤ ਨੂੰ ਹੁਕਮਨਾਮਾ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਸਰਵਣ ਕਰਵਾਇਆ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਫੁੱਲਾਂ ਨਾਲ ਸਜੀ ਪਾਲਕੀ ਸਾਹਿਬ ਵਿਚ ਸੁਸ਼ੋਭਿਤ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਦਲ ਬਾਬਾ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਬਾਬਾ ਜਗਤਾਰ ਸਿੰਘ ਕਾਰਸੇਵਾ ਤਰਨ ਤਾਰਨ ਵਾਲੇ, ਨਗਰ ਕੀਰਤਨ ਦੀ ਆਰੰਭਤਾ ਮੌਕੇ ਸਾਬਕਾ ਮੰਤਰੀ ਸ. ਗੁਲਜ਼ਾਰ ਸਿੰਘ ਰਣੀਕੇ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ, ਸ. ਗੁਰਿੰਦਰਪਾਲ ਸਿੰਘ ਲਾਲੀ ਰਣੀਕੇ, ਭਾਈ ਮਨਜੀਤ ਸਿੰਘ, ਬਾਬਾ ਅਵਤਾਰ ਸਿੰਘ ਧੱਤਲ, ਬਾਬਾ ਜਗਤਾਰ ਸਿੰਘ ਕਾਰਸੇਵਾ ਤਰਨ ਤਾਰਨ, ਬਾਬਾ ਸੁਖਵਿੰਦਰ ਸਿੰਘ ਕਾਰਸੇਵਾ ਭੂਰੀਵਾਲੇ, ਬਾਬਾ ਅਮਰੀਕ ਸਿੰਘ, ਬਾਬਾ ਗੁਰਪ੍ਰੀਤ ਸਿੰਘ ਖਡੂਰ ਸਾਹਿਬ, ਬਾਬਾ ਸੁੱਖਾ ਸਿੰਘ ਸਰਹਾਲੀ, ਅਕਾਲੀ ਆਗੂ ਸ. ਰਾਜਵਿੰਦਰ ਸਿੰਘ ਰਾਜਾਲਦੇਹ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਧਰਮ ਪ੍ਰਚਾਰ ਕਮੇਟੀ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ ਤਲਵੰਡੀ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ, ਸ. ਤਲਵਿੰਦਰ ਸਿੰਘ ਬੁੱਟਰ, ਬਾਬਾ ਬਲਦੇਵ ਸਿੰਘ ਵੱਲ੍ਹਾ, ਬਾਬਾ ਮੋਹਨ ਸਿੰਘ ਬੀੜ ਸਾਹਿਬ, ਬਾਬਾ ਨਿਰਮਲ ਸਿੰਘ, ਬਾਬਾ ਸਤਨਾਮ ਸਿੰਘ ਖਾਪੜਖੇੜੀ, ਬਾਬਾ ਤਰਸੇਮ ਸਿੰਘ, ਗੁਰਦੁਆਰਾ ਸੰਨ੍ਹ ਸਾਹਿਬ ਦੇ ਮੈਨੇਜਰ ਸ. ਹਰਜੀਤ ਸਿੰਘ ਮੋਦੇ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ।੧ ਸਤੰਬਰ

## ਐਡਵੋਕੇਟ ਧਾਮੀ ਨੇ ਕਪੂਰਥਲਾ ਦੇ ਸ਼ੇਖੂਪੁਰ 'ਚ ਸ਼ਾਰਟ ਸਰਕਟ ਹੋਣ ਨਾਲ ਪਾਵਨ ਸਰੂਪ ਅਗਨ ਭੇਟ ਹੋਣ 'ਤੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੀਤੇ ਕੱਲ੍ਹ ਜ਼ਿਲ੍ਹਾ ਕਪੂਰਥਲਾ ਅੰਦਰ ਸ਼ੇਖੂਪੁਰ ਦੇ ਗੁਰਦੁਆਰਾ ਸਿੰਘ ਸਭਾ 'ਚ ਬਿਜਲੀ ਦੇ ਸ਼ਾਰਟ

ਸਰਕਟ ਨਾਲ ਅੱਗ ਲੱਗਣ ਕਰਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ ਭੇਟ ਹੋਣ 'ਤੇ ਦੁੱਖ ਪ੍ਰਗਟਾਇਆ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਗੁਰਦੁਆਰਾ ਸਾਹਿਬ ਅੰਦਰ ਸੇਵਾਦਾਰਾਂ ਦੀ ਮੌਜੂਦਗੀ ਤੋਂ ਬਗੈਰ ਬਿਜਲੀ ਉਪਕਰਨਾਂ ਨੂੰ ਚਾਲੂ ਰੱਖਣਾ ਪ੍ਰਬੰਧਕਾਂ ਦੀ ਵੱਡੀ ਅਣਗਹਿਲੀ ਹੈ। ਉਨ੍ਹਾਂ ਕਿਹਾ ਕਿ ਅਕਸਰ ਵੇਖਣ ਵਿਚ ਆਉਂਦਾ ਹੈ ਕਿ ਗੁਰੂ ਸਾਹਿਬ ਜੀ ਦੇ ਸੁਖਆਸਣ ਵਿਚ ਲਗਾਏ ਹੋਏ ਏਸੀ ਅਤੇ ਪੱਖੇ ਲਗਾਤਾਰ ਚੱਲਦੇ ਰਹਿੰਦੇ ਹਨ, ਜੋ ਅਜਿਹੀਆਂ ਘਟਨਾਵਾਂ ਦਾ ਕਾਰਨ ਬਣਦੇ ਹਨ।

ਐਡਵੋਕੇਟ ਧਾਮੀ ਨੇ ਗੁਰਦੁਆਰਾ ਕਮੇਟੀਆਂ ਅਤੇ ਪ੍ਰਬੰਧਕਾਂ ਨੂੰ ਅਪੀਲ ਕੀਤੀ ਕਿ ਗੁਰਦੁਆਰਾ ਸਾਹਿਬ ਅੰਦਰ ਹਰ ਸਮੇਂ ਸੇਵਾਦਾਰਾਂ ਦੀ ਹਾਜ਼ਰੀ ਯਕੀਨੀ ਬਣਾਈ ਜਾਵੇ ਅਤੇ ਬਿਜਲੀ ਉਪਕਰਨਾਂ ਦੀ ਵਰਤੋਂ ਸੰਗਤ ਦੀ ਹਾਜ਼ਰੀ ਵਿਚ ਲੋੜ ਅਨੁਸਾਰ ਹੀ ਕੀਤੀ ਜਾਵੇ। ਉਨ੍ਹਾਂ ਸੰਗਤਾਂ ਨੂੰ ਵੀ ਅਪੀਲ ਕੀਤੀ ਕਿ ਪ੍ਰਬੰਧਕਾਂ ਦਾ ਸਹਿਯੋਗ ਕਰਨ ਤਾਂ ਜੋ ਅਜਿਹੀਆਂ ਮੰਦਭਾਗੀਆਂ ਘਟਨਾਵਾਂ ਨੂੰ ਰੋਕਿਆ ਜਾ ਸਕੇ।

੨ ਸਤੰਬਰ

# ਐਡਵੋਕੇਟ ਧਾਮੀ ਨੇ ਪੁਣੇ 'ਚ ਗਣਪਤੀ ਉਤਸਵ ਲਈ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਨਕਲ ਕਰਕੇ ਪੰਡਾਲ ਬਣਾਉਣ ਦਾ ਲਿਆ ਸਖ਼ਤ ਨੋਟਿਸ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮਹਾਰਾਸ਼ਟਰ ਦੇ ਪੁਣੇ ਦੇ ਕੈਂਪ ਏਰੀਏ 'ਚ ਗਣਪਤੀ ਉਤਸਵ ਲਈ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਨਕਲ ਕਰ ਕੇ ਇਕ ਪੰਡਾਲ ਬਣਾਉਣ ਦਾ ਸ਼ਖਤ ਨੋਟਿਸ ਲੈਂਦਿਆਂ ਇਸ ਨੂੰ ਸਿੱਖ ਭਾਵਨਾਵਾਂ ਭੜਕਾਉਣ ਦੀ ਕਾਰਵਾਈ ਕਰਾਰ ਦਿੱਤਾ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਸੰਗਤਾਂ ਵੱਲੋਂ ਮਿਲੀ ਜਾਣਕਾਰੀ ਅਨੁਸਾਰ ਪੁਣੇ ਸ਼ਹਿਰ ਦੇ ਕੈਂਪ ਏਰੀਆ 'ਚ ਗਣਪਤੀ ਪੂਜਾ ਲਈ ਇਹ ਪੰਡਾਲ ਬਣਾਇਆ ਗਿਆ ਹੈ, ਜੋ ਬਿਲਕੁਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਤਰਜ਼ ਉੱਤੇ ਹੈ। ਉਨ੍ਹਾਂ ਕਿਹਾ ਪੁਣੇ ਦੀ ਸਿੱਖ ਸੰਗਤ ਅਨੁਸਾਰ ਇਸ ਕੰਮ ਵਿੱਚ ਸ਼ਹਿਰ ਦੇ ਗੁਰਦੁਆਰਾ ਗੁਰੂ ਨਾਨਕ ਦਰਬਾਰ ਕੈਂਪ ਏਰੀਆ ਦੀ ਪ੍ਰਬੰਧਕ ਕਮੇਟੀ ਵੱਲੋਂ ਮੋਹਰੀ ਰੋਲ ਅਦਾ ਕੀਤਾ ਜਾ ਰਿਹਾ ਹੈ ਜੋ ਹੋਰ ਵੀ ਦੁੱਖਦਾਈ ਹੈ। ਉਨ੍ਹਾਂ ਕਿਹਾ ਕਿ ਕੁੱਝ ਲੋਕਾਂ ਵਲੋਂ ਜਾਣਬੁਝ ਕਿ ਸਿੱਖ ਧਰਮ ਨਾਲ ਸਬੰਧਤ ਇਤਿਹਾਸਕ ਅਸਥਾਨਾਂ ਦੀ ਨਕਲ ਕੀਤੀ ਜਾਂਦੀ ਹੈ, ਜਿਸ ਨਾਲ ਸੰਗਤਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਠੇਸ ਪਹੁੰਚਦੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਇਹ ਕਾਰਵਾਈ ਸਿੱਖ ਰਵਾਇਤਾਂ, ਪ੍ਰੰਪਰਾਵਾਂ ਅਤੇ ਸਿਧਾਂਤਾਂ ਦੇ ਉਲਟ ਹੈ ਅਤੇ ਇਸ ਨਾਲ ਸੰਗਤਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਸੱਟ ਵੱਜੀ ਹੈ। ਉਨ੍ਹਾਂ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਨਕਲ ਨਹੀਂ ਕੀਤੀ ਜਾ ਸਕਦੀ। ਅਜਿਹਾ ਕਰਨ ਵਾਲਿਆਂ ਨੂੰ ਸਿੱਖ ਰਵਾਇਤਾਂ, ਮਾਨਤਾਵਾਂ ਤੇ ਸੰਗਤਾਂ ਦੀਆਂ ਭਾਵਨਾਵਾਂ ਨੂੰ ਸਮਝਣਾ ਚਾਹੀਦਾ ਸੀ।

ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਵਲੋਂ ਪੁਣੇ ਵਿਖੇ ਇਕ ਟੀਮ ਨੂੰ ਪੜਤਾਲ ਲਈ ਭੇਜਿਆ ਜਾ ਰਿਹਾ ਹੈ। ਉਨ੍ਹਾਂ ਵਰਤਮਾਨ ਸਮੇਂ 'ਚ ਅਜਿਹੀਆਂ ਸਿੱਖ ਵਿਰੋਧੀ ਕਾਰਵਾਈਆਂ ਦੇ ਚਲਨ 'ਤੇ ਵੀ ਚਿੰਤਾ ਪ੍ਰਗਟ ਕਰਦਿਆਂ ਸਥਾਨਕ ਗੁਰਦੁਆਰਾ ਕਮੇਟੀਆਂ ਨੂੰ ਕਿਹਾ ਕਿ ਉਹ ਅਜਿਹੀਆਂ ਕਾਰਵਾਈਆਂ ਨੂੰ ਮੌਕੇ 'ਤੇ ਹੀ ਰੋਕਣ ਦਾ ਯਤਨ ਕਰਨ ਨਾ ਕਿ ਇਸ ਵਿਚ ਖੁਦ ਭਾਗੀਦਾਰ ਬਨਣ।

ਐਡਵੋਕੇਟ ਧਾਮੀ ਨੇ ਕਿਹਾ ਕਿ ਮਾਮਲੇ ਦੀ ਪੜਤਾਲ ਕਰਵਾਈ ਜਾਵੇਗੀ ਅਤੇ ਜੇਕਰ ਗੁਰਦੁਆਰਾ

